ਸਾਵਣ (ਨਾਨਕਸ਼ਾਹੀ ਸੰਮਤ ੫੫੬)
ਜੁਲਾਈ 2024

2/- ਰੁਪਏ
RNI No. 88/57, Vol. 68, Issue 7, July 2024

ਮਾਸਿਕ

# ਗੁਰਦੁਆਰਾ ਗਜ਼ਟ



ਗੁਰਦੁਆਰਾ ਸ਼ੀਸ਼ ਮਹਿਲ ਸਾਹਿਬ, ਸ੍ਰੀ ਕੀਰਤਪੁਰ ਸਾਹਿਬ



ਪ੍ਰਕਾਸ਼ ਅਸਥਾਨ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ

ਗੁਰਦੁਆਰਾ ਸ਼ੀਸ਼ ਮਹਿਲ ਸਾਹਿਬ, ਸ੍ਰੀ ਕੀਰਤਪੁਰ ਸਾਹਿਬ।

 ੧ੳ ਵਾਹਿਗੁਰੂ ਜੀ ਕੀ ਫ਼ਤਹ॥ 

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

ਸਾਵਣ : ਨਾਨਕਸ਼ਾਹੀ ਸੰਮਤ ੫੫੬
ਅੰਕ 07 : ਜਿਲਦ 68
ਜੁਲਾਈ : 2024

ਸੰਪਾਦਕ : ਪ੍ਰਤਾਪ ਸਿੰਘ
ਐਸੋਸੀਏਟ ਸੰਪਾਦਕ: ਡਾ. ਰਾਜਵਿੰਦਰ ਸਿੰਘ ਜੋਗਾ
ਤਸਵੀਰਾਂ : ਜਤਿੰਦਰ ਸਿੰਘ ਲਾਲੀ

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |

Website : www.sgpc.net
E-mail : gurdwaragazette@gmail.com
info@sgpc.net
Phone : 0183-255 3956-60, Ext. 254




## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।

ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

*ਪ੍ਰਤੀ ਕਾਪੀ 2/-ਰੁਪਏ*

# ਤਤਕਰਾ



## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਸਾਵਣ

| | |
|---|---|
| * ਕਿਵਾੜ ਖੁੱਲ੍ਹਣ ਦਾ ਸਮਾਂ | ੨-੧੫ ਵਜੇ ਅੰਮ੍ਰਿਤ ਵੇਲੇ |
| * ਕੀਰਤਨ ਆਰੰਭ | ੨-੧੫ ਵਜੇ ਅੰਮ੍ਰਿਤ ਵੇਲੇ |
| * ਆਸਾ ਦੀ ਵਾਰ ਦਾ ਕੀਰਤਨ ਆਰੰਭ | ੩-੧੫ ਵਜੇ ਸਵੇਰੇ |
| * ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ | ੪-੧੫ ਵਜੇ ਸਵੇਰੇ |
| * ਪਹਿਲਾ ਹੁਕਮਨਾਮਾ | ੪-੪੫ ਵਜੇ ਸਵੇਰੇ |
| * ਪਹਿਲੀ ਅਰਦਾਸ | ੫-੧੫ ਵਜੇ ਸਵੇਰੇ |
| * ਆਸਾ ਦੀ ਵਾਰ ਦੀ ਸਮਾਪਤੀ | ੬-੧੫ ਵਜੇ ਸਵੇਰੇ |
| * ਦੂਸਰੀ ਅਰਦਾਸ ਤੇ ਹੁਕਮਨਾਮਾ | ੬-੩੦ ਵਜੇ ਤੱਕ ਸਵੇਰੇ |

* ਸ਼ਾਮ ਨੂੰ ਸੋ ਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।

| | |
|---|---|
| * ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ | ੧੦-੧੫ ਵਜੇ ਰਾਤ |
| * ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ | ੧੦-੩੦ ਵਜੇ ਰਾਤ |
| * ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ | ੧੦-੪੫ ਵਜੇ ਰਾਤ |

* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਸਕੱਤਰ,**

*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*

*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਜੁਲਾਈ ਤੋਂ 15 ਅਗਸਤ ਤਕ ਦੇ ਇਤਿਹਾਸਕ ਦਿਹਾੜੇ

੧੬ ਜੁਲਾਈ (ੳ) ਮੀਰੀ ਪੀਰੀ ਦਿਵਸ ਪਾਤਸ਼ਾਹੀ ਛੇਵੀਂ। (ਹਾੜ ਸੁਦੀ ੧੦)
(ਅ) ਸ਼ਹੀਦੀ ਦਿਹਾੜਾ ਭਾਈ ਤਾਰੂ ਸਿੰਘ ਜੀ। (੧ ਸਾਵਣ)

੧੭ ਜੁਲਾਈ ਸ. ਤੇਜਾ ਸਿੰਘ ਸਮੁੰਦਰੀ ਲਾਹੌਰ ਕਿਲ੍ਹੇ ਦੀ ਜੇਲ੍ਹ ਵਿਚ ਲੰਮੇ ਵਕਤ ਪਿੱਛੋਂ ੧੯੨੬ ਵਿਚ ਅਕਾਲ ਚਲਾਣਾ ਕਰ ਗਏ। ਆਪ ਅਕਾਲੀ ਲਹਿਰ ਦੇ ਪ੍ਰਮੁੱਖ ਆਗੂਆਂ ਵਿਚੋਂ ਇੱਕ ਸਨ। ਆਪ ਦੀ ਯਾਦਗਾਰ ਵਜੋਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਦਫ਼ਤਰ ਦਾ ਨਾਮ 'ਤੇਜਾ ਸਿੰਘ ਸਮੁੰਦਰੀ ਹਾਲ' ਰੱਖਿਆ ਗਿਆ। (੧੭-੭-੧੯੨੬)

੨੪ ਜੁਲਾਈ ਬਾਬਾ ਗੁਰਦਿੱਤ ਸਿੰਘ ਜੀ ਕਾਮਾਗਾਟਾ-ਮਾਰੂ ਅਕਾਲ ਚਲਾਣਾ ਕਰ ਗਏ। (੨੪-੭-੧੯੫੪)

੨੮ ਜੁਲਾਈ ਗਵਰਨਰ ਪੰਜਾਬ ਨੇ ਗੁਰਦੁਆਰਾ ਐਕਟ ਦੀ ਮਨਜ਼ੂਰੀ ਦਿੱਤੀ। (੨੮-੭-੧੯੨੫)

੨੯ ਜੁਲਾਈ ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ। (ਸਾਵਣ ਵਦੀ ੯)

੩੧ ਜੁਲਾਈ ਸ਼ਹੀਦ ਊਧਮ ਸਿੰਘ ਜੀ ਨੂੰ ਲੰਡਨ ਵਿਚ ਫਾਂਸੀ ਚੜ੍ਹਾਇਆ ਗਿਆ। (੩੧-੭-੧੯੪੦)

੪ ਅਗਸਤ ਸੰਤ ਹਰਚੰਦ ਸਿੰਘ ਜੀ ਲੌਂਗੋਵਾਲ ਦੀ ਅਗਵਾਈ ਹੇਠ ਪੰਜਾਬ ਅਤੇ ਸਿੱਖਾਂ ਦੀਆਂ ਹੱਕੀ ਮੰਗਾਂ ਪੂਰੀਆਂ ਕਰਵਾਉਣ ਲਈ ਸ਼੍ਰੋਮਣੀ ਅਕਾਲੀ ਦਲ ਵੱਲੋਂ 'ਧਰਮ ਯੁੱਧ ਮੋਰਚਾ' ਆਰੰਭ ਕੀਤਾ ਗਿਆ। (੪-੮-੧੯੮੨)

੫ ਅਗਸਤ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਜੈਤੋ ਦਾ ਮੋਰਚਾ ਲਾਉਣ ਦਾ ਮਤਾ ਪਾਸ ਕੀਤਾ। (੫-੮-੧੯੨੩)

੭ ਅਗਸਤ ਗੁਰਦੁਆਰਾ ਐਕਟ (ਗੁਰਦੁਆਰਾ ਕਾਨੂੰਨ) ਗਜ਼ਟ ਕੀਤਾ ਗਿਆ। (੭-੮-੧੯੨੫)

੮ ਅਗਸਤ ਗੁਰਦੁਆਰਾ ਗੁਰੂ ਕਾ ਬਾਗ, ਮਹੰਤ ਸੁੰਦਰ ਦਾਸ ਦੇ ਕਬਜ਼ੇ 'ਚੋਂ ਛੁਡਾਉਣ ਹਿਤ ਸ਼ਾਂਤਮਈ ਮੋਰਚਾ ਲਗਾਇਆ ਗਿਆ। ਸਰਕਾਰ ਨੇ ਮਹੰਤ ਦਾ ਪੱਖ ਲਿਆ ਅਤੇ ਇਕ ਮਹੀਨਾ ਜੱਥਿਆਂ ਉਤੇ ਬੜੀ ਬੇ-ਦਰਦੀ ਨਾਲ ਲਾਠੀਚਾਰਜ ਹੁੰਦਾ ਰਿਹਾ। ਪਰੰਤੂ ਸਿੰਘਾਂ ਨੇ ਸ਼ਾਂਤੀ ਤੇ ਅਹਿੰਸਾ ਦਾ ਮਾਰਗ ਨਾ ਤਿਆਗਿਆ ਤੇ ਸਿੱਖਾਂ ਦੀ ਬਰਦਾਸ਼ਤ ਅਤੇ ਬਹਾਦਰੀ ਜਗਤ ਪ੍ਰਸਿੱਧ ਹੋ ਗਈ, ਅੰਤ ਸਰਕਾਰ ਝੁੱਕ ਗਈ। ਸਿੱਖਾਂ ਦੀਆਂ ਮੰਗਾਂ ਪੂਰੀਆਂ ਹੋਈਆਂ ਅਤੇ ਮੋਰਚਾ ੧੭ ਨਵੰਬਰ, ੧੯੨੨ ਨੂੰ ਸਫਲਤਾ ਸਹਿਤ ਸਮਾਪਤ ਹੋਇਆ। ਇਸ ਮੋਰਚੇ ਵਿਚ ੫੬੦੫ ਸਿੰਘਾਂ ਨੇ ਗ੍ਰਿਫਤਾਰੀਆਂ ਦਿੱਤੀਆਂ, ਜਿਨ੍ਹਾਂ ਵਿਚ ੩੫ ਸ਼੍ਰੋਮਣੀ ਕਮੇਟੀ ਦੇ ਮੈਂਬਰ ਵੀ ਸਨ ਅਤੇ ਇਸ ਮੋਰਚੇ ਦੌਰਾਨ ਕਈ ਸਿੰਘ ਜਖਮੀ ਅਤੇ ਸ਼ਹੀਦ ਹੋਏ ਸਨ। (੮-੮-੧੯੨੨)

੧੫ ਅਗਸਤ ਦੇਸ਼ ਦੋ ਹਿੱਸਿਆਂ (ਭਾਰਤ ਅਤੇ ਪਾਕਿਸਤਾਨ) ਵਿਚ ਵੰਡਿਆ ਗਿਆ। ਇਸ ਵੰਡ ਨਾਲ ਸਿੱਖ ਪੰਥ ਆਪਣੇ ਬਹੁਤ ਸਾਰੇ ਧਾਰਮਿਕ ਤੇ ਇਤਿਹਾਸਕ ਅਸਥਾਨਾਂ/ਗੁਰਧਾਮਾਂ ਤੋਂ ਵਾਂਝੇ ਹੋ ਗਿਆ। (੧੫-੮-੧੯੪੭) ■

**ਗੁਰਬਾਣੀ ਵਿਚਾਰ:**

# ਸਾਵਣਿ ਸਰਸੀ ਕਾਮਣੀ...

*ਸਾਵਣਿ ਸਰਸੀ ਕਾਮਣੀ ਚਰਨ ਕਮਲ ਸਿਉ ਪਿਆਰੁ ॥*
*ਮਨੁ ਤਨੁ ਰਤਾ ਸਚ ਰੰਗਿ ਇਕੋ ਨਾਮੁ ਅਧਾਰੁ ॥*
*ਬਿਖਿਆ ਰੰਗ ਕੂੜਾਵਿਆ ਦਿਸਨਿ ਸਭੇ ਛਾਰੁ ॥*
*ਹਰਿ ਅੰਮ੍ਰਿਤ ਬੂੰਦ ਸੁਹਾਵਣੀ ਮਿਲਿ ਸਾਧੂ ਪੀਵਣਹਾਰੁ ॥*
*ਵਣੁ ਤਿਣੁ ਪ੍ਰਭ ਸੰਗਿ ਮਉਲਿਆ ਸੰਮ੍ਰਥ ਪੁਰਖ ਅਪਾਰੁ ॥*
*ਹਰਿ ਮਿਲਣੈ ਨੋ ਮਨੁ ਲੋਚਦਾ ਕਰਮਿ ਮਿਲਾਵਣਹਾਰੁ ॥*
*ਜਿਨੀ ਸਖੀਏ ਪ੍ਰਭੁ ਪਾਇਆ ਹੰਉ ਤਿਨ ਕੈ ਸਦ ਬਲਿਹਾਰ॥*
*ਨਾਨਕ ਹਰਿ ਜੀ ਮਇਆ ਕਰਿ ਸਬਦਿ ਸਵਾਰਣਹਾਰੁ ॥*
*ਸਾਵਣੁ ਤਿਨਾ ਸੁਹਾਗਣੀ ਜਿਨ ਰਾਮ ਨਾਮੁ ਉਰਿ ਹਾਰੁ ॥੬॥*

ਜਿਵੇਂ ਸਾਵਣ ਵਿਚ (ਵਰਖਾ ਨਾਲ ਬਨਸਪਤੀ ਹਰਿਆਵਲੀ ਹੋ ਜਾਂਦੀ ਹੈ, ਤਿਵੇਂ ਉਹ) ਜੀਵ-ਇਸਤਰੀ ਹਰਿਆਵਲੀ ਹੋ ਜਾਂਦੀ ਹੈ (ਭਾਵ, ਉਸ ਜੀਵ ਦਾ ਹਿਰਦਾ ਖਿੜ ਪੈਂਦਾ ਹੈ) ਜਿਸ ਦਾ ਪਿਆਰ ਪਰਮਾਤਮਾ ਦੇ ਸੋਹਣੇ ਚਰਨਾਂ ਨਾਲ ਬਣ ਜਾਂਦਾ ਹੈ। ਉਸ ਦਾ ਮਨ, ਉਸ ਦਾ ਤਨ ਪਰਮਾਤਮਾ ਦੇ ਪਿਆਰ ਵਿਚ ਰੰਗਿਆ ਜਾਂਦਾ ਹੈ, ਪਰਮਾਤਮਾ ਦਾ ਨਾਮ ਹੀ (ਉਸ ਦੀ ਜ਼ਿੰਦਗੀ ਦਾ) ਆਸਰਾ ਬਣ ਜਾਂਦਾ ਹੈ, ਮਾਇਆ ਦੇ ਨਾਸ਼ਵੰਤ ਕੌਤਕ ਉਸ ਨੂੰ ਸਾਰੇ ਸੁਆਹ (ਨਿਕੰਮੇ) ਦਿਸਦੇ ਹਨ। (ਸਾਵਣ ਵਿਚ ਜਿਵੇਂ ਵਰਖਾ ਦੀ ਬੂੰਦ ਸੋਹਣੀ ਲੱਗਦੀ ਹੈ, ਤਿਵੇਂ ਪ੍ਰਭੂ-ਚਰਨਾਂ ਦੇ ਪਿਆਰ ਵਾਲੇ ਬੰਦੇ ਨੂੰ) ਹਰੀ ਦੇ ਨਾਮ ਦੀ ਆਤਮਿਕ ਜੀਵਨ ਦੇਣ ਵਾਲੀ ਬੂੰਦ ਪਿਆਰੀ ਲੱਗਦੀ ਹੈ, ਗੁਰੂ ਨੂੰ ਮਿਲ ਕੇ ਉਹ ਮਨੁੱਖ ਉਸ ਬੂੰਦ ਨੂੰ ਪੀਣ ਜੋਗਾ ਹੋ ਪੈਂਦਾ ਹੈ (ਪਰਮਾਤਮਾ ਦੀ ਵਡਿਆਈ ਦੀਆਂ ਨਿੱਕੀਆਂ-ਨਿੱਕੀਆਂ ਗੱਲਾਂ ਭੀ ਉਸ ਨੂੰ ਮਿੱਠੀਆਂ ਲੱਗਦੀਆਂ ਹਨ, ਗੁਰੂ ਨੂੰ ਮਿਲ ਕੇ ਬੜੇ ਸ਼ੌਕ ਨਾਲ ਸੁਣਦਾ ਹੈ)।

ਜਿਸ ਪਰਮਾਤਮਾ ਦੇ ਮੇਲ ਨਾਲ ਸਾਰਾ ਜਗਤ (ਬਨਸਪਤੀ ਆਦਿਕ) ਹਰਿਆ-ਭਰਿਆ ਹੋਇਆ ਹੈ, ਉਹ ਸਭ ਕੁਝ ਕਰਨਹਾਰ ਹੈ, ਵਿਆਪਕ ਹੈ ਤੇ ਬੇਅੰਤ ਹੈ, ਉਸ ਨੂੰ ਮਿਲਣ ਵਾਸਤੇ ਮੇਰਾ ਮਨ ਭੀ ਤਾਂਘਦਾ ਹੈ, ਪਰ ਉਹ ਪਰਮਾਤਮਾ ਆਪ ਹੀ ਆਪਣੀ ਮਿਹਰ ਨਾਲ ਮਿਲਾਉਣ ਦੇ ਸਮਰੱਥ ਹੈ । ਮੈਂ ਉਨ੍ਹਾਂ ਗੁਰਮੁਖ ਸਹੇਲੀਆਂ ਤੋਂ ਸਦਕੇ ਹਾਂ, ਸਦਾ ਕੁਰਬਾਨ ਹਾਂ, ਜਿਨ੍ਹਾਂ ਨੇ ਪਰਮਾਤਮਾ ਦਾ ਮਿਲਾਪ ਹਾਸਲ ਕਰ ਲਿਆ ਹੈ ।

ਹੇ ਨਾਨਕ! (ਬੇਨਤੀ ਕਰ ਤੇ ਆਖ) ਹੇ ਪਰਮਾਤਮਾ! ਮੇਰੇ ਉੱਤੇ ਮਿਹਰ ਕਰ, ਤੂੰ ਆਪ ਹੀ ਗੁਰੂ ਦੇ ਸ਼ਬਦ ਰਾਹੀਂ (ਮੇਰੀ ਜਿੰਦ ਨੂੰ) ਸੰਵਾਰਨ ਜੋਗਾ ਹੈਂ।

ਸਾਵਣ ਦਾ ਮਹੀਨਾ ਉਨ੍ਹਾਂ ਭਾਗਾਂ ਵਾਲੀਆਂ (ਜੀਵ-ਇਸਤਰੀਆਂ) ਵਾਸਤੇ (ਖੇੜਾ ਤੇ ਠੰਡ ਲਿਆਉਣ ਵਾਲਾ) ਹੈ, ਜਿਨ੍ਹਾਂ ਨੇ ਆਪਣੇ ਹਿਰਦੇ (ਰੂਪ ਗਲ) ਵਿਚ ਪਰਮਾਤਮਾ ਦਾ ਨਾਮ (ਰੂਪ) ਹਾਰ ਪਾਇਆ ਹੋਇਆ ਹੈ ॥੬॥

■

*ਸੰਪਾਦਕੀ...*

# ਸਰਬ ਲੋਕਾਈ ਲਈ ਰੂਹਾਨੀਅਤ ਤੇ ਸਿੱਖ ਆਸਥਾ ਦੇ ਕੇਂਦਰ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣਾ

ਹਰ ਧਰਮ ਦਾ ਆਪਣਾ-ਆਪਣਾ ਇਕ ਧਾਰਮਿਕ ਕੇਂਦਰੀ ਅਸਥਾਨ ਹੁੰਦਾ ਹੈ। ਜਿੱਥੇ ਉਸ ਧਰਮ ਦੇ ਲੋਕ ਆਪਣੇ-ਆਪਣੇ ਅਕੀਦੇ ਅਨੁਸਾਰ ਆਪਣੇ ਇਸ਼ਟ, ਦੇਵ, ਪ੍ਰਭੂ, ਪਰਮਾਤਮਾ, ਅੱਲਾ ਜਾਂ ਵਾਹਿਗੁਰੂ ਦੀ ਬੰਦਗੀ ਜਾਂ ਪੂਜਾ-ਪਾਠ ਕਰਦੇ ਹਨ। ਉਨ੍ਹਾਂ ਦਾ ਆਪਣੇ-ਆਪਣੇ ਧਰਮ ਦੀਆਂ ਰਹੁਰੀਤਾ, ਕਦਰਾਂ-ਕੀਮਤਾਂ ਦੇ ਅਧਾਰਿਤ ਹੀ ਪੂਜਾ-ਪਾਠ ਕਰਨ ਦਾ ਇਕ ਵਿਧੀ ਵਿਧਾਨ ਹੈ। ਜੇਕਰ ਕੋਈ ਵਿਅਕਤੀ ਆਪਣਾ ਧਾਰਮਿਕ ਅਸਥਾਨ ਛੱਡ ਕੇ ਕਿਸੇ ਦੂਜੇ ਦੇ ਧਾਰਮਿਕ ਅਸਥਾਨ ਉਪਰ ਜਾ ਕੇ ਉਸ ਦੇ ਧਰਮ ਦੀਆਂ ਰਹੁਰੀਤਾਂ, ਕਦਰਾਂ-ਕੀਮਤਾਂ ਜਾਂ ਆਸਥਾ ਦੇ ਵਿਪਰੀਤ ਕੁਝ ਅਜਿਹਾ ਕਰਨ ਦੀ ਕੋਸ਼ਿਸ਼ ਕਰੇ ਜਿਸ ਨਾਲ ਉਸ ਧਰਮ ਦੀਆਂ ਭਾਵਨਾਵਾਂ ਨੂੰ ਠੇਸ ਪਹੁੰਚੇ ਤਾਂ ਮਸਲਾ ਪੈਦਾ ਹੋਣਾ ਸੁਭਾਵਕ ਹੈ। ਹਿੰਦੂਆਂ ਲਈ ਮੰਦਰਾਂ ਵਿਚ ਪੂਜਾ, ਪਾਠ, ਅਰਚਨਾ ਕਰਨ ਦਾ ਆਪਣਾ ਇਕ ਵਿਧੀ-ਵਿਧਾਨ ਹੈ। ਉਹ ਮੰਦਰਾਂ ਵਿਚ ਸਥਾਪਿਤ ਦੇਵੀ-ਦੇਵਤਿਆਂ ਦੀਆਂ ਮੂਰਤੀਆਂ ਦੀ ਪੂਜਾ ਕਰਦੇ ਹਨ। ਉਨ੍ਹਾਂ ਅੱਗੇ ਆਰਤੀ ਕੀਤੀ ਜਾਂਦੀ ਹੈ, ਭਜਨ ਗਾਏ ਜਾਂਦੇ ਹਨ, ਟੱਲ ਤੇ ਘੜਤਾਲਾਂ ਖੜ੍ਹਕਾਈਆਂ ਜਾਂਦੀਆਂ ਹਨ ਤੇ ਹਵਨ ਕੀਤੇ ਜਾਂਦੇ ਹਨ। ਮੁਸਲਮਾਨ ਆਪਣੇ ਅਸਥਾਨ ਮਸਜਿਦ ਜਾਂ ਮਸੀਤ ਵਿਚ ਨਮਾਜ ਅਦਾ ਕਰਨ ਲਈ ਜਾਂਦੇ ਹਨ, ਵਾਂਗ ਦਿੰਦੇ ਹਨ। ਈਸਾਈ ਲੋਕ ਚਰਚ ਵਿਚ ਜਾ ਕੇ ਆਪਣੇ ਅਕੀਦੇ ਅਨੁਸਾਰ ਪ੍ਰਭੂ ਅੱਗੇ ਪ੍ਰੇਅ ਕਰਦੇ ਹਨ। ਸਿੱਖਾਂ ਲਈ 'ਗੁਰਦੁਆਰਾ' ਅਹਿਮ ਸਥਾਨ ਹੈ। ਇਹ ਸਿਰਫ ਸਿੱਖਾਂ ਲਈ ਹੀ ਭਜਨ ਬੰਦਗੀ ਦਾ ਸਥਾਨ ਨਹੀਂ ਬਲਕਿ ਇੱਥੇ ਕਿਸੇ ਵੀ ਧਰਮ ਦਾ ਵਿਅਕਤੀ ਆਤਮਿਕ ਸ਼ਾਂਤੀ ਲਈ ਆ ਸਕਦਾ ਹੈ ਪਰ ਗੁਰਦੁਆਰਾ ਸਾਹਿਬ ਦਾ ਆਪਣਾ ਇਕ ਵਿਧੀ-ਵਿਧਾਨ ਹੈ ਇਸ ਅੰਦਰ ਪ੍ਰਵੇਸ਼ ਕਰਨ ਲਈ ਇਕ ਮਰਯਾਦਾ ਹੈ। ਗੁਰਦੁਆਰਾ ਸਾਹਿਬ ਅੰਦਰ ਇਸ ਪ੍ਰਕਾਸ਼ਨ ਬਾਬਤ ਲਿਖ ਕੇ ਵੀ ਲਗਾਇਆ ਹੁੰਦਾ ਹੈ। ਸਿੱਖ ਰਹਿਤ ਮਰਯਾਦਾ ਅਨੁਸਾਰ '(ਙ) ਗੁਰਦੁਆਰੇ ਅੰਦਰ ਜਾਣ ਲੱਗਿਆਂ ਜੋੜੇ ਬਾਰਹ ਲਾਹ ਕੇ, ਸੁਥਰਾ ਹੋ ਕੇ ਜਾਣਾ ਚਾਹੀਏ, ਜੇ ਪੈਰ ਗੰਦੇ ਹੋਣ ਤਾਂ ਜਲ ਨਾਲ ਧੋ ਲੈਣੇ ਚਾਹੀਏ। (ਚ) ਗੁਰਦੁਆਰੇ ਅੰਦਰ ਦਰਸ਼ਨਾਂ ਲਈ ਜਾਣ ਲਈ ਕਿਸੇ ਦੇਸ਼, ਮਜ਼੍ਹਬ, ਜਾਤਿ ਵਾਲੇ ਨੂੰ ਮਨਾਹੀ ਨਹੀਂ, ਪਰ ਉਸ ਦੇ ਪਾਸ ਸਿੱਖ ਧਰਮ ਤੋਂ ਵਿਵਰਜਿਤ, ਤਮਾਕੂ ਆਦਿ ਕੋਈ ਚੀਜ਼ ਨਹੀਂ ਹੋਣੀ ਚਾਹੀਦੀ।'(ਪੰਨਾ ੧੪) ਇਸ ਤਰ੍ਹਾਂ ਗੁਰਦੁਆਰਾ ਸਾਹਿਬ ਦੇ ਦਰਸ਼ਨਾਂ ਲਈ ਹਰ ਪ੍ਰਾਣੀ ਮਾਤਰ ਕਿਸੇ ਵੀ ਧਰਮ, ਮਜ਼੍ਹਬ ਦਾ ਬਿਨਾਂ ਕਿਸੇ ਭੇਦ-ਭਾਵ ਦੇ ਇਸਤਰੀ-ਪੁਰਸ਼ ਆ ਸਕਦਾ ਹੈ। ਇਹ ਮਰਯਾਦਾ ਹਰ ਗੁਰਦੁਆਰਾ ਸਾਹਿਬ ਅੰਦਰ ਲਾਗੂ ਹੁੰਦੀ ਹੈ।

ਸਿੱਖਾਂ ਦੇ ਕੇਂਦਰੀ ਅਸਥਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ, ਸ੍ਰੀ ਅੰਮ੍ਰਿਤਸਰ ਸਾਹਿਬ ਵਿਖੇ ਪਿਛਲੇ ਕੁਝ ਸਮੇਂ ਤੋਂ ਕੁਝ ਸ਼ਰਾਰਤੀ ਅਨਸਰ ਜਾਣਬੁਝ ਕੇ ਅਤੇ ਕੁਝ ਨਾ ਸਮਝ ਅਣਜਾਣੇ ਵਿਚ ਅਜਿਹੀਆਂ ਗਲਤੀਆਂ ਕਰ ਜਾਂਦੇ ਹਨ ਜਿਨ੍ਹਾਂ ਨਾਲ ਸਿੱਖਾਂ ਦੀਆਂ ਭਾਵਨਾਵਾਂ ਨੂੰ ਭਾਰੀ ਠੇਸ ਪਹੁੰਚੀ

ਹੈ। ਸ਼ਰਾਰਤੀ ਅਨਸਰਾਂ ਤੇ ਅਣਜਾਣੇ ਵਿਚ ਗਲਤੀ ਕਰਨ ਵਾਲੇ ਲੋਕਾਂ ਦਾ ਵੀ ਅਕਸਰ ਪਤਾ ਲੱਗ ਜਾਂਦਾ ਹੈ ਕਿ ਗਲਤੀ ਜਾਣਬੁਝ ਕੇ ਕੀਤੀ ਹੈ ਜਾਂ ਅਣਜਾਣੇ ਵਿਚ। ਅਣਜਾਣੇ ਵਿਚ ਗਲਤੀ ਕਰਨ ਵਾਲੇ ਲੋਕ ਮਨੋ ਪਸ਼ਚਾਤਾਪ ਕਰਦੇ ਹਨ ਤੇ ਉਨ੍ਹਾਂ ਨੂੰ ਆਪਣੀ ਗਲਤੀ ਦਾ ਅਹਿਸਾਸ ਵੀ ਹੁੰਦਾ ਹੈ। ਉਹ ਕਿਸੇ ਪ੍ਰਕਾਰ ਦੇ ਬਹਿਕਾਵੇ ਵਿਚ ਨਹੀਂ ਆਉਂਦੇ ਤੇ ਨਾ ਹੀ ਆਪਣੀ ਗਲਤੀ ਨੂੰ ਕਿਸੇ ਤਰ੍ਹਾਂ ਦਾ ਮੁੱਦਾ ਬਣਨ ਦਿੰਦੇ ਹਨ। ਪਰ ਕੁਝ ਸ਼ਰਾਰਤੀ ਲੋਕ ਜਾਣਬੁਝ ਕੇ ਸ਼ੋਸ਼ਲ ਮੀਡੀਆ ਦੇ ਵਿਊਜ਼ ਪ੍ਰਾਪਤ ਕਰਨ ਲਈ ਜਾਂ ਫਿਰ ਕਿਸੇ ਦੇ ਬਹਿਕਾਵੇ ਵਿਚ ਆ ਕੇ ਸਾਜ਼ਿਸ ਤਹਿਤ ਗਲਤੀ ਵੀ ਕਰ ਜਾਂਦੇ ਹਨ ਤੇ ਉਸ ਨੂੰ ਮੰਨਣ ਲਈ ਵੀ ਤਿਆਰ ਨਹੀਂ ਹੁੰਦੇ। ਸਮਾਜ ਵਿਚ ਹਮੇਸ਼ਾ ਦੋਵੇਂ ਚੀਜ਼ਾਂ ਸੱਚ-ਝੂਠ ਇਕੱਠੀਆਂ ਰਹੀਆਂ। ਇਹ ਸਮਾਜ ਦੀ ਫਿਤਰਤ ਹੈ ਕਿ ਜਿੱਥੇ ਕੁਝ ਲੋਕ ਸੱਚ ਨਾਲ ਖੜ੍ਹਦੇ ਹਨ ਉੱਥੇ ਕੁਝ ਝੂਠ ਨਾਲ ਵੀ ਖੜ੍ਹ ਜਾਂਦੇ ਹਨ। ਮਸਲਾ ਇਸ ਤਰ੍ਹਾਂ ਦਾ ਹੋ ਜਾਂਦਾ ਹੈ ਕਿ ਪਤਾ ਹੀ ਨਹੀਂ ਲੱਗਦਾ ਕਿ ਕੌਣ ਸਹੀ ਹੈ ਤੇ ਕਿਹੜਾ ਗਲਤ। ਜਮਾਨਾਂ ਸ਼ੋਸ਼ਲ ਮੀਡੀਆ ਦਾ ਹੈ, ਇਸ ਉਪਰ ਵਧੇਰੇ ਝੂਠ ਹੀ ਪਰੋਸਿਆ ਜਾਂਦਾ ਹੈ। ਗੁਰਬਾਣੀ ਦਾ ਵਾਕ ਹੈ- 'ਚੰਗਿਆਈ ਆਲਕੁ ਕਰੇ ਬੁਰਿਆਈ ਹੋਇ ਸੇਰੁ' ਭਾਵ ਗਾਫਲ ਮਨੁੱਖ ਚੰਗੇ ਕੰਮਾਂ ਵਿਚ ਆਲਸ ਕਰਦਾ ਹੈ ਤੇ ਭੈੜੇ ਕੰਮਾਂ ਵਿਚ ਸ਼ੇਰ ਹੁੰਦਾ ਹੈ। ਇਸੇ ਤਰ੍ਹਾਂ ਮਾੜੀ ਗੱਲ ਵਧੇਰੇ ਫੈਲਦੀ ਹੈ। ਇਸ ਤਰ੍ਹਾਂ ਕਰਨ ਨਾਲ ਸਮਾਜ ਵਿਚ ਆਪਸੀ ਭਾਈਚਾਰਕ ਸਾਂਝ ਟੁੱਟਣ ਦਾ ਖਤਰਾ ਬਣਿਆ ਰਹਿੰਦਾ ਹੈ, ਜੋ ਪੂਰੇ ਸਮਾਜ ਲਈ ਘਾਤਕ ਸਿੱਧ ਹੋ ਸਕਦਾ ਹੈ। ਕੁਝ ਦਿਨ ਪਹਿਲਾਂ ਗੁਜਰਾਤ ਤੋਂ ਆਈ ਇਕ ਲੜਕੀ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀਆਂ ਪਰਕਰਮਾਂ ਵਿਚ ਸਰੋਵਰ ਕੰਢੇ ਕੁਝ ਸੈਕਿੰਡਾਂ ਲਈ ਯੋਗਾ ਕਰਕੇ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਠੇਸ ਪਹੁੰਚਾਈ। ਇੱਥੇ ਹੀ ਬਸ ਨਹੀਂ ਜਦੋਂ ਸ਼੍ਰੋਮਣੀ ਕਮੇਟੀ ਨੇ ਪ੍ਰਸ਼ਾਸ਼ਨ ਰਾਹੀਂ ਉਸ 'ਤੇ ਕਾਰਵਾਈ ਕਰਨ/ਕਰਵਾਉ ਲਈ ਕਾਰਵਾਈ ਕੀਤੀ ਤਾਂ ਉਸ ਨੇ ਪੇਸ਼ ਹੋ ਕੇ ਗਲਤੀ ਮੰਗਣ ਜਾਂ ਆਪਣਾ ਸਪੱਸ਼ਟੀਕਰਨ ਦੇਣ ਦੀ ਵਜਾਏ ਧਮਕੀਆਂ ਦੇਣੀਆਂ ਸ਼ੁਰੂ ਕਰ ਦਿੱਤੀਆਂ ਹਨ। ਇਸ ਨੂੰ ਕਿਸੇ ਸਾਜਿਸ਼ ਦਾ ਹਿੱਸਾ ਨਾ ਕਿਹਾ ਜਾਵੇ ਤਾਂ ਹੋਰ ਕੀ? ਇਸ ਤੋਂ ਕੁਝ ਸਮਾਂ ਪਹਿਲਾਂ ਇਕ ਨਕਲੀ ਸਿੱਖ ਸਰੂਪ ਵਿਅਕਤੀ ਵੱਲੋਂ ੧੯੮੪ ਸਮੇਂ ਸਿੱਖ ਨਸਲਕੁਸੀ ਦੇ ਨਾਮਵਰ ਦੋਸ਼ੀ ਜਗਦੀਸ ਟਇਟਲਰ ਦੀ ਫੋਟੋ ਵਾਲੀ ਟੀ-ਸ਼ਰਟ ਪਾ ਕੇ ਸ੍ਰੀ ਹਰਿਮੰਦਰ ਸਾਹਿਬ ਦੀਆਂ ਪਰਕਰਮਾਂ ਵਿਚ ਘੁਮਣਾ ਵੀ ਇਕ ਗਹਿਰੀ ਸਾਜਿਸ਼ ਦਾ ਹਿੱਸਾ ਸੀ। ਅਜਿਹੀਆਂ ਘਟਨਾਵਾਂ ਕਿਸੇ ਸਾਜਿਸ਼ ਤਹਿਤ ਹੀ ਰੋਜ਼-ਰੋਜ਼ ਵਾਪਰ ਰਹੀਆਂ ਹਨ। ਸਾਨੂੰ ਸੁਚੇਤ ਹੋਣ ਦੀ ਲੋੜ ਹੈ। ਅਜਿਹੇ ਕਾਰਜਾਂ ਲਈ ਭੋਲੇ-ਭਾਲੇ ਨੌਜੁਆਨਾਂ/ਕੁੜੀਆਂ ਨੂੰ ਕਿਸੇ ਲਾਲਚ ਜਾਂ ਗੁਮਰਾਹ ਕਰਕੇ ਵਰਤਿਆ ਜਾ ਰਿਹਾ ਹੈ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਗੁਰਦੁਆਰਾ ਸਾਹਿਬਾਨ ਦੀ ਸੇਵਾ-ਸੰਭਾਲ ਤੇ ਇਸ ਵਿਚ ਸੁਚੱਜੇ ਪ੍ਰਬੰਧਾਂ ਲਈ ਹਮੇਸ਼ਾ ਯਤਨਸ਼ੀਲ ਰਹੀ ਹੈ। ਇੰਨੇ ਵੱਡੇ ਪ੍ਰਬੰਧਾਂ ਵਿਚ ਅਤੇ ਇੰਨੇ ਭਾਰੀ ਇੱਕਠਾਂ ਵਿਚ ਕਿਤੇ ਨਾ ਕਿਤੇ ਗਲਤੀ ਹੋਣ ਦੀ ਸੰਭਾਵਨਾ ਤੋਂ ਮੁਨਕਰ ਨਹੀਂ ਹੋਇਆ ਜਾ ਸਕਦਾ। ਪਿਛਲੇ ਦਿਨੀ ਵਾਪਰੀ ਯੋਗ ਕਰਨ ਵਾਲੀ ਘਟਨਾ ਸਮੇਂ ਹੋ ਸਕਦਾ ਹੈ ਕਿ ਪਹਿਰੇਦਾਰ ਮੁਲਾਜ਼ਮਾਂ ਦਾ ਧਿਆਨ ਨਾ ਗਿਆ ਹੋਵੇ। ਪਰ ਕੁਝ ਲੋਕ ਕਿਸੇ ਇਕ ਵਿਅਕਤੀ ਦੀ ਗਲਤੀ ਕਰਕੇ ਪੂਰੇ ਪ੍ਰਬੰਧ ਨੂੰ ਭੰਡਣਾ ਸ਼ੁਰੂ ਕਰ ਦਿੰਦੇ ਹਨ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸਰਬ-ਲੋਕਾਈ ਲਈ ਰੂਹਾਨੀਅਤ ਦਾ ਕੇਂਦਰ ਹੈ। ਇਸ ਦੇ ਚਾਰ ਦਰਵਾਜ਼ੇ ਹਰ ਪ੍ਰਾਣੀ ਮਾਤਰ ਲਈ ਹਮੇਸ਼ਾ ਖੁੱਲ੍ਹੇ ਰਹਿੰਦੇ ਹਨ। ਇੱਥੋਂ ਸਮੁੱਚੇ ਸੰਸਾਰ

ਨੂੰ ਸਰਬ ਸਾਂਝਾ ਉਪਦੇਸ਼ ਜਾਂਦਾ ਹੈ। ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਲਈ ਆਉਣ ਵਾਲੇ ਹਰ ਪ੍ਰਾਣੀ ਮਾਤਰ ਨੂੰ ਖਾਸ ਕਰਕੇ ਸਿੱਖਾਂ ਨੂੰ ਸੁਹਿਰਦਤਾ ਦਿਖਾਉਣੀ ਚਾਹੀਦੀ ਕਿ ਉਹ ਇੱਥੋਂ ਦੀ ਮਰਯਾਦਾ ਨੂੰ ਬਹਾਲ ਰੱਖਣ ਵਿਚ ਇੱਥੋਂ ਦੇ ਪ੍ਰਬੰਧ ਦਾ ਸਹਿਯੋਗ ਕਰਨ ਜੇਕਰ ਕਿਸੇ ਨੂੰ ਕਿਸੇ ਥਾਂ ਪ੍ਰਬੰਧ ਵਿਚ ਕੋਈ ਢਿੱਲ ਜਾਪਦੀ ਵੀ ਹੈ ਤਾਂ ਉਹ ਦਫ਼ਤਰ ਵਿਚ ਜਾ ਕੇ ਇਸ ਸੰਬੰਧੀ ਉੱਚ ਅਧਿਕਾਰੀਆਂ ਦੇ ਧਿਆਨ ਵਿਚ ਲਿਆਉਣ ਨਾ ਕਿ ਵੀਡੀਓ ਬਣਾ-ਬਣਾ ਕੇ ਸ਼ੋਸ਼ਲ ਮੀਡੀਆ ਰਾਹੀਂ ਜਨਤਕ ਕਰਨ। ਇਸ ਅਸਥਾਨ 'ਤੇ ਲੱਖਾਂ ਦੀ ਗਿਣਤੀ ਵਿਚ ਸੰਗਤ ਆਉਂਦੀ ਹੈ ਉਨ੍ਹਾਂ ਵਿਚ ਵਧੇਰੇ ਗ਼ੈਰ-ਸਿੱਖ ਲੋਕ ਵੀ ਹੁੰਦੇ ਹਨ ਉਨਾਂ ਨੂੰ ਇੱਥੋਂ ਦੀ ਮਰਯਾਦਾ ਦਾ ਪਤਾ ਨਹੀਂ ਹੁੰਦਾ। ਉਹ ਅਣਜਾਣੇ ਵਿਚ ਕੁਝ ਅਜਿਹਾ ਕਰ ਜਾਂਦੇ ਹਨ ਜਿਹੜਾ ਸਿੱਖ ਭਾਵਨਾਵਾਂ ਨੂੰ ਠੇਸ ਪਹੁੰਚਾਉਣ ਵਾਲਾ ਹੁੰਦਾ ਹੈ। ਪਰ ਸਿੱਖਾਂ ਨੂੰ ਤਾਂ ਸਿੱਖ ਪਰੰਪਰਾਵਾਂ, ਰਹੁਰੀਤਾਂ ਤੇ ਮਰਯਾਦਾ ਦਾ ਪਤਾ ਹੁੰਦਾ ਹੈ। ਉਨ੍ਹਾਂ ਦਾ ਫਰਜ ਬਣਦਾ ਹੈ ਕਿ ਉਹ ਦੂਸਰੇ ਧਰਮਾਂ ਦੇ ਲੋਕਾਂ ਨੂੰ ਇੱਥੋਂ ਦੀ ਮਰਯਾਦਾ ਤੇ ਦਰਸ਼ਨ ਕਰਨ ਦੇ ਤਰੀਕੇ ਬਾਰੇ ਜਥਾਯੋਗ ਜਾਣਕਾਰੀ ਦੇਣ ਵਿਚ ਸਹਾਇਤਾ ਕਰਨ। ■

## ਗੁਰਪੁਰਬਾਂ ਸਮੇਂ ਸਜਾਏ ਜਾਂਦੇ ਜਲੌ

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਵਿਖੇ ਹੇਠ ਲਿਖੇ ਗੁਰਪੁਰਬਾਂ 'ਤੇ ਜਲੌ ਸਜਾਏ ਜਾਂਦੇ ਹਨ, ਦੀਪਮਾਲਾ ਤੇ ਆਤਿਸ਼ਬਾਜ਼ੀ ਕੀਤੀ ਜਾਂਦੀ ਹੈ:

* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਨਾਨਕ ਦੇਵ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਰਾਮਦਾਸ ਜੀ
* ਗੁਰਗੱਦੀ ਦਿਵਸ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਗੋਬਿੰਦ ਸਿੰਘ ਜੀ
* ਪਹਿਲਾ ਪ੍ਰਕਾਸ਼ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ

***ਜਲੌ ਦਾ ਸਮਾਂ: ਸਵੇਰੇ ੯ ਤੋਂ ੧੨ ਵਜੇ ਦੁਪਹਿਰ ਤੀਕ।***

# ਸ੍ਰੀ ਹਰਿਕ੍ਰਿਸ਼ਨ ਧਿਆਈਐ ਜਿਸੁ ਡਿਠੈ ਸਭਿ ਦੁਖ ਜਾਇ

**-ਡਾ. ਗੁਰਵਿੰਦਰ ਕੌਰ***

ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ 'ਵਾਰ ਸ੍ਰੀ ਭਗਉਤੀ ਜੀ' ਵਿਚ ਆਪਣੇ ਤੋਂ ਪਹਿਲੇ ਨੌਂ ਗੁਰੂ-ਸਾਹਿਬਾਨ ਦੀ ਉਸਤਤ ਕਰਦਿਆਂ, ਚੌਥੀ ਤੁਕ ਵਿਚ, ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਬਾਬਤ ਫੁਰਮਾਇਆ ਹੈ:

*ਸ੍ਰੀ ਹਰਿਕ੍ਰਿਸ਼ਨ ਧਿਆਈਐ ਜਿਸ ਡਿਠੈ ਸਭਿ ਦੁਖ ਜਾਇ॥*

ਹਰ ਗੁਰਸਿੱਖ ਜਦੋਂ ਅਕਾਲ ਪੁਰਖ ਦੇ ਚਰਨਾਂ ਵਿਚ ਅਰਦਾਸ ਕਰਦਾ ਹੈ ਤਾਂ ਉਹ ਇਨ੍ਹਾਂ ਸ਼ਬਦਾਂ ਦਾ ਉਚਾਰਨ ਕਰਦਾ ਹੋਇਆ ਬਹੁਤ ਪਿਆਰ, ਸ਼ਰਧਾ ਤੇ ਸਤਿਕਾਰ ਨਾਲ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਨੂੰ ਅਕੀਦਤ ਪੇਸ਼ ਕਰਦਾ ਹੈ। 'ਅਰਦਾਸ' ਦੇ ਇਹ ਬੋਲ ਅਜਿਹੇ ਹਨ, ਜਿਹੜੇ ਪ੍ਰੇਰਨਾ ਦਿੰਦੇ ਹਨ ਕਿ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਨੂੰ ਜ਼ਰੂਰ ਧਿਆਉਣਾ ਚਾਹੀਦਾ ਹੈ ਕਿਉਂਕਿ ਉਨ੍ਹਾਂ ਦੇ ਦਰਸ਼ਨ ਕੀਤਿਆਂ ਸਮੁੱਚੀ ਮਨੁੱਖਤਾ ਦੇ ਸਭ ਤਰ੍ਹਾਂ ਦੇ ਦੁੱਖਾਂ ਦੀ ਨਵਿਰਤੀ ਹੁੰਦੀ ਹੈ। ਇਸ ਤੁਕ ਤੋਂ ਦਸਮੇਸ਼ ਪਿਤਾ ਰਾਹੀਂ 'ਬਾਲਾ ਪ੍ਰੀਤਮ' ਗੁਰੂ ਦੀ ਮਾਨਤਾ, ਮਹਾਨਤਾ ਤੇ ਗੌਰਵਤਾ ਦਾ ਪਤਾ ਲੱਗਦਾ ਹੈ।

ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਨੇ ਬਚਪਨ ਵਿਚ ਹੀ ਆਪਣੀ 'ਅਕਾਲੀ' ਬੋਲ-ਬਿਰਤੀ ਦਾ ਜੋ ਪ੍ਰਗਟਾਵਾ ਕੀਤਾ, ਆਪਣੇ ਆਪ ਨੂੰ ਹਉਂ ਤੋਂ ਮੁਕਤ, ਨਿਰਭਉ ਤੇ ਨਿਰਵੈਰ ਸਾਬਤ ਕੀਤਾ, ਗੁਰੂ-ਦਰਬਾਰ ਨੂੰ 'ਆਪਾ' ਸਮਰਪਣ ਕਰ ਕੇ, ਸਮਾਜਿਕ ਤੇ ਰਾਜਸੀ ਸਥਿਤੀ ਵਿਚ ਵੀ ਆਪਣੇ ਆਪ ਨੂੰ 'ਬਲਬੀਰਾ' ਸਿਰਜਣ ਦਾ ਜੋ ਪ੍ਰਭਾਵ ਦਿੱਤਾ, ਉਸ ਦਾ ਹੀ ਵੱਡਾ ਫ਼ਲ ਇਹ ਮੂਰਤੀਮਾਨ ਹੋਇਆ ਕਿ ਸ੍ਰੀ ਗੁਰੂ ਹਰਿਰਾਇ ਸਾਹਿਬ ਜੀ ਨੇ ਛੋਟੇ ਸਪੁੱਤਰ ਸ੍ਰੀ ਹਰਿਕ੍ਰਿਸ਼ਨ ਸਾਹਿਬ ਜੀ ਨੂੰ ਗੁਰਿਆਈ ਯੋਗ ਸਮਝ ਕੇ (ਸਵਾ) ਪੰਜ ਸਾਲ ਦੀ ਉਮਰ ਵਿਚ ਹੀ ਗੁਰੂ ਸਿੰਘਾਸਨ ਉੱਤੇ ਬਿਠਾ ਦਿੱਤਾ। ਅਜਿਹੇ ਮਹਾਨ ਗੁਰੂ ਜੀ ਦੇ ਜੀਵਨ ਤੇ ਸ਼ਖ਼ਸੀਅਤ ਬਾਰੇ ਵਿਚਾਰਦੇ ਹਾਂ।

**ਜੀਵਨ :** ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਦਾ ਪ੍ਰਕਾਸ਼ ਸ੍ਰੀ ਗੁਰੂ ਹਰਿਰਾਇ ਸਾਹਿਬ ਜੀ ਦੇ ਗ੍ਰਹਿ ਵਿਖੇ ਮਾਤਾ ਕ੍ਰਿਸ਼ਨ ਕੌਰ ਜੀ ਦੀ ਪਾਵਨ ਕੁੱਖ ਤੋਂ ੭ ਜੁਲਾਈ, ੧੬੫੬ ਈ. ਨੂੰ ਕੀਰਤਪੁਰ ਸਾਹਿਬ ਵਿਖੇ ਹੋਇਆ। ਆਪ ਜੀ ਦੇ ਦਾਦਾ ਬਾਬਾ ਗੁਰਦਿੱਤਾ ਜੀ ਤੇ ਪੜਦਾਦਾ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਸਨ। ਰਾਮਰਾਇ ਵੱਡਾ ਭਰਾ ਸੀ।

ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਨੂੰ ਧੁਰ ਦਰਗਾਹੋਂ ਦੈਵੀ ਗੁਣਾਂ ਵਾਲੀ ਆਤਮਿਕ ਉੱਚਤਾ ਪ੍ਰਾਪਤ ਹੋਈ ਸੀ ਅਤੇ ਜਨਮ ਤੋਂ ਹੀ ਗੁਰਮਤਿ ਦੀ ਸਿੱਖਿਆ-ਦੀਖਿਆ ਮਿਲਣ ਲੱਗ ਪਈ ਸੀ। ਆਪ ਨੇ ਛੋਟੀ ਉਮਰ ਵਿਚ ਹੀ ਪਿਤਾ ਜੀ ਦੀ ਸੰਗਤ ਵਿਚ ਰਹਿ ਕੇ ਸਭ ਤਰ੍ਹਾਂ ਦੀ ਉਚੇਰੀ ਵਿੱਦਿਆ, ਗੁਰਬਾਣੀ ਤੇ ਗੁਰਮਤਿ ਸਿਧਾਂਤਾਂ ਦੀ ਸੂਝ ਅਤੇ ਦੂਜੇ ਧਰਮਾਂ ਦਾ ਗਿਆਨ ਗ੍ਰਹਿਣ ਕਰ ਲਿਆ ਸੀ। ਆਪ ਅੰਤਰ-ਬੋਧ ਦੇ ਧਾਰਨੀ ਅਤੇ ਬ੍ਰਹਮ ਗਿਆਨ ਨਾਲ ਓਤ-ਪੋਤ ਸਨ। ਵੇਖਣ-ਸੁਣਨ ਵਾਲੇ ਮਹਾਨ ਵਿਦਵਾਨ ਵੀ ਬਾਲਕ ਦੀ ਦੈਵੀ ਉੱਚਤਾ ਤੇ ਅਲੌਕਿਕ ਸੂਝ-ਬੂਝ ਤੋਂ ਹੈਰਾਨ ਹੋ ਜਾਂਦੇ ਸਨ। ਬਾਲਕ ਹਰਿਕ੍ਰਿਸ਼ਨ ਸਾਹਿਬ

*ਪਿੰਡ ਤੇ ਡਾਕ: ਸੂਲਰ, ਜ਼ਿਲ੍ਹਾ ਪਟਿਆਲਾ- ੧੪੭੦੦੧ ਮੋ. +੯੧੯੮੧੪੫-੩੮੨੮੮

ਜੀ ਦਾ ਹਿਰਦਾ ਬਹੁਤ ਕੋਮਲ ਸੀ, ਉਨ੍ਹਾਂ ਵਿਚ ਪਰਉਪਕਾਰ ਦੀ ਭਾਵਨਾ ਬੇਮਿਸਾਲ ਸੀ, ਪਿਤਾ ਜੀ ਦੇ ਆਗਿਆਕਾਰ ਸਪੁੱਤਰ ਸਨ ਤੇ ਗੁਰੂ ਪਿਤਾ ਦੀ ਨੀਤੀ ਨੂੰ ਚੰਗੀ ਤਰ੍ਹਾਂ ਸਮਝਦੇ ਸਨ। ਸ੍ਰੀ ਗੁਰੂ ਹਰਿਰਾਇ ਸਾਹਿਬ ਜੀ ਨੂੰ ਆਪਣੇ ਛੋਟੇ ਸਪੁੱਤਰ ਵਿਚ ਗੁਰੂ-ਜੋਤ ਦੇ ਅੰਸ਼, ਜੋ ਉਨ੍ਹਾਂ ਨੇ ਵਿਰਸੇ ਵਿਚ ਪ੍ਰਾਪਤ ਕੀਤੇ ਸਨ, ਦਿਖਾਈ ਦੇ ਰਹੇ ਸਨ।

**ਗੁਰਿਆਈ ਦੀ ਪ੍ਰਾਪਤੀ :** ਸਤਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਰਾਇ ਸਾਹਿਬ ਜੀ ਨੇ ਆਪਣਾ ਜੋਤੀ ਜੋਤ ਸਮਾਉਣ ਦਾ ਸਮਾਂ ਨੇੜੇ ਆਇਆ ਜਾਣ ਕੇ ਆਪਣੇ ਛੋਟੇ ਸਪੁੱਤਰ ਨੂੰ ਹਰ ਤਰ੍ਹਾਂ ਨਾਲ ਯੋਗ ਸਮਝਿਆ ਅਤੇ ਗੁਰਬਾਣੀ ਦੇ ਮਹਾਂਵਾਕ- ਤਖਤਿ ਬਹੈ ਤਖਤੈ ਕੀ ਲਾਇਕ ਅਨੁਸਾਰ, ਸੰਨ ੧੬੬੧ ਈ. ਨੂੰ ਸਾਰੀ ਸੰਗਤ ਦੇ ਸਨਮੁਖ ਸ੍ਰੀ ਹਰਿਕ੍ਰਿਸ਼ਨ ਜੀ ਨੂੰ ਗੁਰਿਆਈ ਸੌਂਪ ਦਿੱਤੀ। ਸ੍ਰੀ ਗੁਰੂ ਹਰਿਰਾਇ ਸਾਹਿਬ ਜੀ ਨੇ ਸ੍ਰੀ ਗੁਰੂ ਨਾਨਕ ਦੇਵ ਜੀ ਦੀ ਜੋਤ ਤੇ ਜੁਗਤਿ ਦਾ ਗੁਰੂ-ਵਾਰਸ ਸਥਾਪਿਤ ਕਰਦਿਆਂ ਇਹ ਵਰਦਾਨ ਵੀ ਦਿੱਤਾ ਕਿ ਜਿਹੜਾ ਗੁਰੂ ਹਰਿਕ੍ਰਿਸ਼ਨ ਪਾਤਸ਼ਾਹ ਦੇ ਦਰਸ਼ਨ ਕਰੇਗਾ, ਉਸ ਦੇ ਦੁੱਖ-ਦਲਿੱਦਰ ਤੇ ਰੋਗ ਸੰਤਾਪ ਸਹਿਜੇ ਹੀ ਮਿਟ ਜਾਣਗੇ, ਸੁਖ ਸਹਿਜ ਤੇ ਅਨੰਦ ਉਸ ਦਾ ਧਨ ਬਣ ਜਾਵੇਗਾ। ਆਪ ਦਾ ਦਰਸ਼ਨ-ਦੀਦਾਰ ਨਿਸਚੇ ਹੀ 'ਸਭਿ ਦੁਖਿ ਜਾਇ' ਦਾ ਪ੍ਰਤੱਖ ਪ੍ਰਮਾਣ ਹੈ। ਇਸ ਤਰ੍ਹਾਂ ਸਵਾ ਪੰਜ ਸਾਲ ਦੀ ਉਮਰ ਵਿਚ ਹੀ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਸਮਰੱਥ ਤੇ ਯੋਗ 'ਗੁਰੂ' ਦੇ ਰੂਪ ਵਿਚ ਪ੍ਰਗਟ ਹੋਏ। ਆਪ ਜੀ ਸਭ ਤੋਂ ਛੋਟੀ ਉਮਰ ਵਿਚ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਆਤਮਿਕ ਰੱਬੀ ਖ਼ਜ਼ਾਨੇ ਦੇ ਮਾਲਕ ਬਣੇ।

ਇੱਥੇ ਇਹ ਸਪੱਸ਼ਟ ਕਰਨਾ ਜ਼ਰੂਰੀ ਹੈ ਕਿ ਸ੍ਰੀ ਗੁਰੂ ਨਾਨਕ ਦੇਵ ਜੀ ਦੀ ਅਨੰਤ ਜੋਤ ਹੀ ਗੁਰੂ ਰੂਪ ਹੋ ਕੇ ਗੁਰੂ ਸਾਹਿਬਾਨ ਵਿਚ ਵਿਚਰਦੀ ਰਹੀ। ਇਸ ਲਈ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਦੀ ਜੋਤ ਤੇ ਜੁਗਤ ਪੂਰਬਲੇ ਗੁਰੂ ਸਾਹਿਬਾਨ ਵਾਲੀ ਹੀ ਸੀ। ਜੋਤ ਤਾਂ ਸਦੀਵੀ ਹੈ, ਇਸ ਦੀ ਕੋਈ ਉਮਰ ਨਹੀਂ ਹੁੰਦੀ। ਗੁਰ-ਵਿਅਕਤੀ ਦੇ ਸਰੀਰ ਦੇ ਬਚਪਨ ਜਾਂ ਬੁਢਾਪੇ ਦਾ ਇਸ ਉੱਤੇ ਕੋਈ ਅਸਰ ਨਹੀਂ ਹੁੰਦਾ।

**ਸਿੱਖ ਧਰਮ ਦੇ ਵਿਕਾਸ ਵਿਚ ਯੋਗਦਾਨ :** ਜਿਸ ਸਿਆਣਪ, ਦੂਰ-ਦਰਸ਼ਤਾ, ਨਿਪੁੰਨਤਾ, ਦ੍ਰਿੜ੍ਹਤਾ, ਲਗਨ ਤੇ ਜ਼ਿੰਮੇਵਾਰੀ ਨਾਲ ਆਪ ਜੀ ਨੇ ਸਿੱਖੀ ਦੀ ਸੇਵਾ ਤੇ ਅਗਵਾਈ ਕੀਤੀ, ਉਸ ਦਾ ਖਿਆਲ ਕਰ ਕੇ ਸਧਾਰਨ ਪ੍ਰਾਣੀ ਦੀ ਬੁੱਧੀ ਚਕ੍ਰਿਤ ਹੋ ਜਾਂਦੀ ਹੈ।ਜਿਸ ਦੇ ਬਾਰੇ ਗਿਆਨੀ ਗਿਆਨ ਸਿੰਘ ਜੀ 'ਪੰਥ ਪ੍ਰਕਾਸ਼' ਵਿਚ ਲਿਖਦੇ ਹਨ:

*ਜੇਤਕ ਥੀ ਗੁਰੁ ਘਰ ਕੀ ਰੀਤੀ। ਅਸ਼ਟਮ ਗੁਰੂ ਸਬ ਗਹੀ ਬਿਨੀਤੀ।*
*ਜਦਜਪਿ ਹੁਤੇ ਬਾਲ ਬਧ ਸੋਈ। ਤਦਜਪਿ ਬੁਧਿ ਬ੍ਰਿਧਨ ਸਮ ਹੋਈ।*
*ਸਭ ਵਿਵਹਾਰ ਔਰ ਪਰਮਾਰਥ। ਪੂਰਨ ਕਰੇਂ ਸਿਖਨ ਕੇ ਸ੍ਵਾਰਥ।*
*ਅਜ਼ਮਤ ਔਰ ਅਰੂਜ ਅਪਾਰਾ। ਅਸ਼ਟਮ ਗੁਰ ਬਹੁ ਬਿਧ ਬਿਸਤਾਰਾ।*

ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਦੁਆਰਾ ਛੋਟੀ ਉਮਰ ਵਿਚ ਸੁਯੋਗ ਢੰਗ ਨਾਲ ਸਿੱਖਾਂ ਦੀ ਅਧਿਆਤਮਿਕ ਰਹਿਨੁਮਾਈ ਕਰਨੀ ਆਪ ਜੀ ਦੀ ਰੂਹਾਨੀ ਕਲਾ ਦਾ ਇਕ ਮਹਾਨ ਕ੍ਰਿਸ਼ਮਾ ਹੈ। ਆਪ ਨੇ ਦੂਰ-ਦੁਰਾਡੇ ਰਹਿਣ ਵਾਲੀ ਸਿੱਖ ਸੰਗਤ ਦੀ ਚੰਗੀ ਅਗਵਾਈ ਕੀਤੀ। ਦੂਰ ਪ੍ਰਦੇਸ਼ਾਂ ਵਿਚ ਧਰਮ ਪ੍ਰਚਾਰਕ ਨਿਯੁਕਤ ਕੀਤੇ ਅਤੇ ਆਪ ਵੀ ਸੱਚ ਦੇ ਢੂੰਢਾਊਆਂ ਨੂੰ ਉਪਦੇਸ਼ ਦਿੱਤੇ।ਸਿੱਖ ਧਰਮ ਵਿਚ ਸਰੀਰ ਦੀ ਪੂਜਾ ਨਾਲੋਂ ਸ਼ਬਦ ਦੀ ਪੂਜਾ ਨੂੰ ਵਿਸ਼ੇਸ਼ ਸਥਾਨ ਦਿੱਤਾ ਗਿਆ ਹੈ। ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਦੇ ਮੁਖਾਰਬਿੰਦ ਤੋਂ ਜੋ ਅੰਮ੍ਰਿਤ ਰੂਪ ਆਤਮ-ਉਪਦੇਸ਼ਾਂ ਦਾ ਨੂਰ ਝਰਦਾ ਸੀ, ਗੁਰਸਿੱਖ ਹਿਰਦਿਆਂ ਵਿੱਚੋਂ ਅਗਿਆਨਤਾ ਦੂਰ ਕਰ ਕੇ ਉਨ੍ਹਾਂ ਨੂੰ ਮੁਨਵਰ ਕਰੀ ਜਾਂਦਾ ਸੀ। ਗੁਰੂ ਜੀ ਦੇ ਅਤੀ ਕੋਮਲ ਸਰੀਰ

ਤੋਂ ਰੂਹਾਨੀ ਆਭਾ ਪੂਰੇ ਜੋਬਨ ਵਿਚ ਚਮਕਾਰੇ ਮਾਰਦੀ ਸੀ। ਬੇਸ਼ਕ ਆਪ ਬਾਲ-ਅਵਸਥਾ ਵਿਚ ਸਨ ਪਰ ਯੋਗਤਾ ਤੇ ਕਰਨੀ ਕਰਕੇ ਸੰਪੂਰਨ ਸਨ। ਫ਼ਾਰਸੀ ਦੀ ਇਹ ਅਖਾਉਤ ਅਠਵੇਂ ਪਾਤਸ਼ਾਹ 'ਤੇ ਠੀਕ ਢੁਕਦੀ ਹੈ-'ਬਜ਼ੁਰਗੀ ਬ-ਅਕਲ ਨ ਬਸਾਲ' ਭਾਵ ਵਡਿਆਈ ਨਿਰਮਲ ਬੁੱਧੀ ਤੇ ਗੁਣਾਂ ਉੱਤੇ ਨਿਰਭਰ ਹੈ ਨਾ ਕਿ ਵੱਡੀ ਉਮਰ ਉੱਤੇ। ਆਪ ਜੀ ਨੇ ਗੁਰੂ-ਘਰ ਦੀ ਸਾਰੀ ਮਰਯਾਦਾ ਗੁਰਮਤਿ ਅਨੁਸਾਰ ਨਿਭਾਈ ਤੇ ਸਿੱਖਾਂ ਨੂੰ ਸੁਯੋਗ ਰਹਿਨੁਮਾਈ ਦਿੱਤੀ। ਆਪ ਦੇ ਮਿਕਨਾਤੀਸੀ ਸ਼ਬਦਾਂ ਦੇ ਪ੍ਰਭਾਵ ਤੇ ਪ੍ਰਚਾਰ ਸਦਕਾ ਸਿੱਖੀ ਨੇ ਦੂਰ-ਦੂਰ ਤਕ ਮਕਬੂਲਤਾ ਹਾਸਲ ਕੀਤੀ। ਭਾਈ ਜੈਤਾ ਜੀ ਤੇ ਭਾਈ ਲੱਖੀ ਸ਼ਾਹ ਜੀ ਵਰਗੇ ਅਨੇਕਾਂ ਆਪਾ ਵਾਰਨ ਵਾਲੇ ਸ਼ਰਧਾਲੂ ਸਿੱਖ ਸਜ ਗਏ। ਬਹੁਤ ਥੋੜ੍ਹੇ ਸਮੇਂ ਵਿਚ ਹੀ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਦੀ ਕੀਰਤੀ ਦੂਰ-ਦੂਰ ਤਕ ਫੈਲ ਗਈ।

**ਰਾਮ ਰਾਇ ਵੱਲੋਂ ਵਿਰੋਧਤਾ :** ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਦੀ ਵਧ ਰਹੀ ਵਡਿਆਈ ਨੂੰ ਵੇਖ ਕੇ ਰਾਮ ਰਾਇ ਈਰਖਾ ਦੀ ਅੱਗ ਵਿਚ ਸੜਨ ਲੱਗਾ ਤੇ ਉਸ ਨੇ ਛੋਟੇ ਭਰਾ ਦੀ ਵਿਰੋਧਤਾ ਕਰਨੀ ਸ਼ੁਰੂ ਕਰ ਦਿੱਤੀ। ਦਿੱਲੀ ਦਰਬਾਰ ਵਿਚ ਜਾ ਕੇ ਔਰੰਗਜ਼ੇਬ ਅੱਗੇ ਫਰਿਆਦ ਕੀਤੀ ਕਿ 'ਵੱਡਾ ਹੋਣ ਕਾਰਨ ਗੁਰਤਾਗੱਦੀ 'ਤੇ ਮੇਰਾ ਹੱਕ ਹੈ। ਮੇਰੇ ਨਾਲ ਪਿਤਾ ਨੇ ਧੱਕਾ ਕੀਤਾ ਹੈ। ਬਾਦਸ਼ਾਹ ਆਲਮਗੀਰ, ਮੈਂ ਆਪ ਜੀ ਦਾ ਵਫਾਦਾਰ ਹਾਂ ਤੇ ਅੱਗੇ ਤੋਂ ਵੀ ਤੁਸਾਂ ਦਾ ਰਿਣੀ ਰਹਾਂਗਾ। ਗੁਰਤਾ ਦਾ ਹੱਕ ਮੇਰਾ ਹੈ।' ਔਰੰਗਜ਼ੇਬ ਬੜਾ ਚਲਾਕ ਸੀ। ਉਸ ਨੇ ਸੋਚਿਆ ਕਿ ਜੇ ਮੇਰੇ ਵਫਾਦਾਰ ਨੂੰ ਗੁਰਤਾਗੱਦੀ ਮਿਲ ਜਾਵੇਗੀ, ਤਾਂ ਮੈਂ ਸਾਰੀ ਲੋਕਾਈ ਦਾ ਧਰਮ-ਪਰਿਵਰਤਨ ਬੜੀ ਅਸਾਨੀ ਨਾਲ ਕਰ ਸਕਦਾ ਹਾਂ। ਸ਼ਾਹੀ ਹੁਕਮ ਭੇਜ ਦਿੱਤਾ ਕਿ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਦਿੱਲੀ ਆਉਣ ਤੇ ਬਾਦਸ਼ਾਹ ਨਾਲ ਵਿਚਾਰ-ਵਟਾਂਦਰਾ ਕਰਨ। ਜਦੋਂ ਰਾਮ ਰਾਇ ਦੀ ਸ਼ਿਕਾਇਤ ਸੁਣ ਕੇ ਔਰੰਗਜ਼ੇਬ ਨੇ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਨੂੰ ਦਿੱਲੀ ਦਰਬਾਰ ਵਿਚ ਹਾਜ਼ਰ ਹੋਣ ਲਈ ਸ਼ਾਹੀ ਕਾਸਦ ਨੂੰ ਚਿੱਠੀ ਦੇ ਕੇ ਕੀਰਤਪੁਰ ਸਾਹਿਬ ਭੇਜਿਆ ਤਾਂ ਆਪ ਜੀ ਨੇ ਗੁਰੂ-ਪਿਤਾ ਦੇ ਅੰਤਮ ਸੰਦੇਸ਼ 'ਨਹਿੰ ਮਲੇਛ ਕੋ ਦਰਸ਼ਨ ਦੈ ਹੈਂ' ਨੂੰ ਸਮਰਪਿਤ ਹੋ ਕੇ ਔਰੰਗਜ਼ੇਬ ਨੂੰ ਦਿੱਲੀ ਜਾ ਕੇ ਮਿਲਣ ਤੋਂ ਸਾਫ਼ ਇਨਕਾਰ ਕਰ ਦਿੱਤਾ। ਸੂਰਜ ਪ੍ਰਕਾਸ਼ ਦੇ ਕਰਤਾ ਨੇ ਇਸ ਘਟਨਾ ਨੂੰ ਇਉਂ ਬਿਆਨ ਕੀਤਾ ਹੈ:

*ਸੁਨਿ ਕੇ ਸ਼੍ਰੀ ਹਰਿ ਕ੍ਰਿਸ਼ਨ ਸੁਜਾਨਾ। ਸਭਿਨਿ ਸੁਨਾਵਤਿ ਬਾਕ ਬਖਾਨਾ।*
*ਨਹਿੰ ਮਲੇਛ ਕੋ ਦਰਸ਼ਨ ਦੈ ਹੈਂ। ਹੋਇ ਸਮੀਪ ਤਿਸ ਕੋ ਨਹਿੰ ਲੈ ਹੈਂ।*
*ਇਹੀ ਨੇਮ ਪਿਤ ਕੀਨਿ ਹਮਾਰੇ। ਤਿਸ ਪ੍ਰਕਾਰ ਹਮ ਭੀ ਉਰ ਧਾਰੇਂ।*

ਪਰ ਜਦੋਂ ਰਾਜਾ ਜੈ ਸਿੰਘ ਨੇ ਦਿੱਲੀ ਦੀ ਸੰਗਤ ਵੱਲੋਂ ਦਿੱਲੀ ਚਰਨ ਪਾਉਣ ਲਈ ਬੇਨਤੀ ਕੀਤੀ ਤਾਂ ਆਪ ਜੀ ਨੇ ਸੰਗਤ ਦੀ ਅਰਜ਼ੋਈ ਨੂੰ ਪ੍ਰਵਾਨ ਕਰਦਿਆਂ ਦਿੱਲੀ ਵੱਲ ਚਾਲੇ ਪਾ ਦਿੱਤੇ। ਮਾਤਾ ਕ੍ਰਿਸ਼ਨ ਕੌਰ ਜੀ ਤੇ ਹੋਰ ਮੁਖੀ ਸਿੱਖ ਆਪ ਨਾਲ ਚੱਲ ਪਏ।

**ਹੰਕਾਰੀ ਪੰਡਤ ਦਾ ਹੰਕਾਰ ਤੋੜਨਾ:** ਦਿੱਲੀ ਵੱਲ ਜਾਂਦੇ ਰਾਹ ਵਿਚ ਪੰਜੋਖਰੇ ਦੇ ਸਥਾਨ 'ਤੇ ਪੜਾਅ ਦੌਰਾਨ ਹੰਕਾਰੀ ਪੰਡਤ ਲਾਲ ਚੰਦ ਗੁਰੂ-ਪਾਤਸ਼ਾਹ ਕੋਲ ਆਇਆ ਤੇ ਕਹਿਣ ਲੱਗਾ ਕਿ 'ਨਾਮ ਤਾਂ ਹਰਿਕ੍ਰਿਸ਼ਨ ਰੱਖਿਆ ਹੈ ਪਰ 'ਗੀਤਾ-ਗਿਆਨ' ਦਾ ਤਾਂ ਤੁਹਾਨੂੰ ਕੋਈ ਅਨੁਭਵ ਨਹੀਂ। ਕ੍ਰਿਸ਼ਨ ਜੀ ਨੇ ਤਾਂ ਗੀਤਾ ਰਚੀ ਸੀ ਤੁਸੀਂ ਗੀਤਾ ਦੇ ਅਰਥ ਕਰ ਕੇ ਦੱਸੋ।' ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਨੇ ਪਿਆਰ ਨਾਲ ਉਸ ਨੂੰ ਆਖਿਆ ਕਿ 'ਜੇ ਤੂੰ ਗੀਤਾ ਦਾ ਅਰਥ-ਗਿਆਨ ਜਾਣਨਾ ਚਾਹੁੰਦਾ ਹੈਂ ਤਾਂ ਕਿਸੇ ਸਧਾਰਨ ਵਿਅਕਤੀ ਨੂੰ ਲੈ ਆ, ਉਹ ਹੀ ਇਸ ਦੇ ਅਰਥ ਕਰ ਕੇ ਦੱਸ ਦੇਵੇਗਾ।' ਇਤਿਹਾਸ ਗਵਾਹ ਹੈ ਕਿ ਇਕ ਛੱਜੂ ਨਾਮੀ ਵਿਅਕਤੀ ਨੂੰ ਲਿਆਂਦਾ ਗਿਆ। ਸਰਬਕਲਾ ਸਮਰੱਥ ਗੁਰੂ ਜੀ ਨੇ ਆਪਣੇ ਪਵਿੱਤਰ ਹੱਥਾਂ ਨਾਲ ਇਕ ਛੜੀ ਉਸ ਦੇ ਸਿਰ ਉੱਤੇ ਰੱਖ ਕੇ ਕਿਹਾ 'ਪੰਡਤ ਜੀ ਨੂੰ ਗੀਤਾ ਦੇ ਅਰਥ

ਕਰ ਕੇ ਸਮਝਾਓ।' ਉਸ ਨੇ ਸਹਿਜੇ ਹੀ ਬਿਬੇਕ ਬੁੱਧੀ ਸਹਿਤ ਗੀਤਾ ਦੇ ਅਰਥ ਕਰ ਕੇ ਸਾਰਿਆਂ ਨੂੰ ਹੈਰਾਨ ਕਰ ਦਿੱਤਾ। ਪੰਡਤ ਲਾਲ ਚੰਦ ਚਰਨੀਂ ਢਹਿ ਪਿਆ ਤੇ ਮੁਆਫ਼ੀ ਮੰਗੀ। ਇਉਂ ਅਠਵੇਂ ਗੁਰਦੇਵ ਨੇ ਲਾਲ ਚੰਦ ਪੰਡਤ ਦਾ ਹੰਕਾਰ ਤੋੜਿਆ। ਪੰਜੋਖਰੇ ਦੀ ਸੰਗਤ ਨੂੰ ਨਿਹਾਲ ਕੀਤਾ ਤੇ ਦਿੱਲੀ ਵੱਲ ਚੱਲ ਪਏ।

**ਦਿੱਲੀ ਵਿਚ ਸਿੱਖ ਧਰਮ ਦਾ ਪ੍ਰਚਾਰ ਤੇ ਵਿਸਥਾਰ :** ਦਿੱਲੀ ਪਹੁੰਚਣ 'ਤੇ ਰਾਜਾ ਜੈ ਸਿੰਘ ਤੇ ਸਿੱਖ ਸੰਗਤ ਨੇ ਸ੍ਰੀ ਗੁਰੂ ਹਰਿਕ੍ਰਿਸ਼ਨ ਜੀ ਦਾ ਭਾਰੀ ਸੁਆਗਤ ਕੀਤਾ। ਰਾਜਾ ਗੁਰੂ-ਘਰ ਦਾ ਪੱਕਾ ਸ਼ਰਧਾਲੂ ਸੀ, ਨੇ ਆਪ ਜੀ ਦਾ ਉਤਾਰਾ ਆਪਣੇ ਬੰਗਲੇ ਵਿਚ ਕਰਵਾਇਆ। ਉਹ ਨਿੱਜੀ ਤੌਰ 'ਤੇ ਗੁਰੂ ਜੀ ਦੀ ਸੇਵਾ ਵਿਚ ਹਾਜ਼ਰ ਰਿਹਾ। ਇਕ ਦਿਨ ਉਸ ਦੀ ਰਾਣੀ ਨੇ ਸਤਿਗੁਰਾਂ ਦੇ ਦੀਦਾਰ ਦੀ ਤਾਂਘ ਪ੍ਰਗਟ ਕੀਤੀ ਤਾਂ ਰਾਜੇ ਨੇ ਗੁਰੂ ਜੀ ਨੂੰ ਮਹਿਲ ਵਿਚ ਬੁਲਾ ਲਿਆ। ਰਾਣੀ ਨੇ ਗੁਰੂ ਜੀ ਦੀ ਦਿੱਬ ਦ੍ਰਿਸ਼ਟੀ ਨੂੰ ਪਰਖਣ ਲਈ ਆਪ ਗੋਲ਼ੀਆਂ ਵਾਲੇ ਕੱਪੜੇ ਪਾ ਲਏ ਤੇ ਉਨ੍ਹਾਂ ਵਿਚ ਹੀ ਬੈਠ ਗਈ। ਗੁਰੂ ਜੀ ਨੇ ਆਪਣੀ ਛੜੀ ਰਾਣੀ ਦੇ ਸਿਰ 'ਤੇ ਰੱਖ ਕੇ ਚਿਹਰੇ ਵੱਲ ਗਹੁ ਨਾਲ ਵੇਖਿਆ ਤੇ ਕਿਹਾ, 'ਇਹ ਹੈ ਪਟਰਾਣੀ'। ਗੁਰੂ ਜੀ ਨੇ ਰਾਣੀ ਤੇ ਰਾਜੇ ਦੇ ਮਨੋਰਥ ਪੂਰੇ ਕੀਤੇ। ਰਾਜਾ ਗੁਰੂ ਸਾਹਿਬ ਦੀ ਆਤਮਿਕ ਉੱਚਤਾ ਤੋਂ ਬਹੁਤ ਪ੍ਰਭਾਵਿਤ ਹੋਇਆ। ਉਸ ਨੇ ਇਹੋ ਪ੍ਰਭਾਵ ਬਾਦਸ਼ਾਹ ਔਰੰਗਜ਼ੇਬ ਨੂੰ ਵੀ ਜਾ ਕੇ ਦੱਸਿਆ ਤਾਂ ਬਾਦਸ਼ਾਹ ਨੇ ਵੱਡੇ ਭਰਾ ਦੀ ਗੁਰਗੱਦੀ ਦੇ ਹੱਕ ਲਈ, ਸ੍ਰੀ ਗੁਰੂ ਹਰਿਕ੍ਰਿਸ਼ਨ ਜੀ ਦੇ ਵਿਰੁੱਧ ਦਿੱਤੀ ਦਰਖਾਸਤ ਖਾਰਜ ਕਰ ਦਿੱਤੀ। ਸਿੱਟਾ ਇਹ ਹੋਇਆ ਕਿ ਰਾਮਰਾਇ ਦੀ ਸੋਚੀ ਹੋਈ ਸਾਜ਼ਿਸ਼ ਸਿਰੇ ਨਾ ਚੜ੍ਹ ਸਕੀ।

ਰਾਜਾ ਜੈ ਸਿੰਘ ਦੇ ਬੰਗਲੇ 'ਤੇ ਰੋਜ਼ਾਨਾ ਹਰਿ-ਜਸ ਤੇ ਕੀਰਤਨ ਹੋਣ ਲੱਗਾ। ਦਿੱਲੀ ਦੀ ਸੰਗਤ ਹੁੰਮ-ਹੁਮਾ ਕੇ ਸਤਿਗੁਰਾਂ ਦੇ ਦਰਸ਼ਨ ਕਰਨ ਲਈ ਆਣ ਜੁੜਦੀ ਤੇ ਸਤਿਸੰਗ ਦਾ ਲਾਭ ਉਠਾ ਕੇ ਨਿਹਾਲ ਹੁੰਦੀ। ਗੁਰੂ ਜੀ ਨਾਮ ਬਾਣੀ ਦੇ ਉਪਦੇਸ਼ ਦੁਆਰਾ ਸੰਸਾਰੀ ਜੀਵਾਂ ਦੇ ਤਨ-ਮਨ ਦੇ ਅਸਾਧ ਰੋਗ ਦੂਰ ਕਰਦੇ ਸਨ। ਸ੍ਰੀ ਗੁਰੂ ਹਰਿਕ੍ਰਿਸ਼ਨ ਜੀ ਦੇ ਜੀਵਨ ਤੇ ਉਪਦੇਸ਼ਾਂ ਨੂੰ ਵੇਖਦੇ ਹਾਂ, ਤਾਂ ਸਹਿਜੇ ਹੀ ਸਪੱਸ਼ਟ ਹੋ ਜਾਂਦਾ ਹੈ ਕਿ ਆਪ ਜੀ ਦਾ ਜੀਵਨ, ਚਿੰਤਨ, ਉਪਦੇਸ਼ ਤੇ ਸੰਦੇਸ਼ ਸ਼ੁੱਧ ਰੂਪ ਵਿਚ ਗੁਰਬਾਣੀ-ਸੱਚ ਤੇ ਗੁਰਮਤਿ ਰੰਗ ਵਾਲਾ ਹੈ। ਗੁਰੂ ਜੀ ਨੇ ਵਰਣ ਵੰਡ ਦੇ ਸਿਧਾਂਤ ਦਾ ਸਖਤੀ ਨਾਲ ਵਿਰੋਧ ਕੀਤਾ, ਚੰਗੇ ਕਰਮ ਕਰਨ ਦੀ ਪ੍ਰੇਰਨਾ ਦਿੱਤੀ, ਇਸਤਰੀ ਨੂੰ ਸਮਾਜ ਵਿਚ ਸਤਿਕਾਰ ਦਿੱਤਾ, ਕੁੜੀ ਮਾਰਨ ਵਾਲਿਆਂ ਦਾ ਗੁਰੂ ਦਰਬਾਰ ਵਿਚ ਆਉਣਾ ਮਨ੍ਹਾ ਕਰ ਦਿੱਤਾ, ਨਸ਼ਿਆਂ ਦੀ ਵਰਤੋਂ ਨਾ ਕਰਨ 'ਤੇ ਜ਼ੋਰ ਦਿੱਤਾ, ਆਦਿ। ਆਪ ਜੀ ਨੇ ਉਨ੍ਹਾਂ ਸਾਰੇ ਉਦੇਸ਼ਾਂ ਤੇ ਆਦਰਸ਼ਾਂ ਉੱਤੇ ਨਿਡਰਤਾ ਨਾਲ ਪਹਿਰਾ ਦਿੱਤਾ, ਜਿਹੜੇ ਗੁਰੂ-ਸੰਸਥਾ ਅਤੇ ਸਿੱਖ ਲਹਿਰ ਦੇ ਮਿਥੇ ਗਏ ਸਨ। ਚੂੰਕਿ ਜੋਤ ਤੇ ਜੁਗਤਿ ਇੱਕੋ ਸੀ, ਬਾਣੀ ਤੇ ਬੋਲ ਇੱਕੋ ਸੀ, ਦ੍ਰਿਸ਼ਟ ਤੇ ਚਿੰਤਨ ਇੱਕੋ ਸੀ, ਆਦੇਸ਼ ਤੇ ਉਪਦੇਸ਼ ਇੱਕੋ ਜਿਹਾ ਸੀ, ਇਸ ਲਈ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਨੇ ਸਮਕਾਲੀ ਸਮਾਜਿਕ ਸਥਿਤੀ ਨੂੰ ਸੋਧਣ ਵਾਸਤੇ ਜਿਹੜੇ ਉਪਦੇਸ਼ ਦਿੱਤੇ, ਉਹ ਇੰਨੇ ਸੁਧਾਰ ਵਾਲੇ, ਸਾਰਥਕ ਤੇ ਸਿਰਜਣਾਤਮਕ ਸਨ ਕਿ ਸਮਕਾਲੀ ਸਮਾਜ ਨੂੰ ਪਵਿੱਤਰ ਤੇ ਆਦਰਸ਼ਕ ਸਿਰਜਣ ਵਿਚ ਵੀ ਉਹ ਬੜੇ ਸਹਾਇਕ ਹੋਏ। ਨਿਰਸੰਦੇਹ, ਸਿੱਖ ਧਰਮ ਦੇ ਪ੍ਰਚਾਰ ਤੇ ਵਿਸਥਾਰ ਵਾਸਤੇ ਆਪ ਜੀ ਨੇ ਅਹਿਮ ਰੋਲ ਅਦਾ ਕੀਤਾ।

**ਜੋਤੀ ਜੋਤ ਸਮਾਉਣਾ :** ਇਨ੍ਹੀਂ ਦਿਨੀਂ ਦਿੱਲੀ ਵਿਚ ਚੇਚਕ ਤੇ ਹੈਜ਼ੇ ਦੀ ਭਿਆਨਕ ਬਿਮਾਰੀ ਫੈਲੀ ਹੋਈ ਸੀ। ਆਪ ਪਾਸ ਰੋਗੀ ਆਉਂਦੇ। ਗੁਰੂ ਜੀ ਆਪ ਵੀ ਲੋਕਾਂ ਦੀਆਂ ਪੀੜਾਂ ਹਰਨ ਲਈ ਘਰਾਂ ਵਿਚ ਜਾਂਦੇ ਤੇ ਆਪਣੇ ਹੱਥੀਂ ਸੇਵਾ ਕਰ ਕੇ ਦੁਖੀਆਂ ਦੇ ਦੁੱਖ ਦੂਰ ਕਰਦੇ ਸਨ। ਦਿਨ-ਰਾਤ ਚੇਚਕ ਨਾਲ ਪੀੜਤ ਰੋਗੀਆਂ ਵਿਚ ਵਿਚਰਨ ਕਾਰਨ ਅਤੇ ਅਕਾਲ ਪੁਰਖ ਦੇ ਭਾਣੇ ਅਨੁਸਾਰ ਗੁਰੂ ਜੀ 'ਤੇ

ਇਸ ਬਿਮਾਰੀ ਦਾ ਹਮਲਾ ਹੋ ਗਿਆ। ਰੋਗ ਵਧ ਜਾਣ ਕਾਰਨ ਸਿੱਖ ਸੰਗਤ ਵਿਚ ਘਬਰਾਹਟ ਪੈਦਾ ਹੋ ਗਈ। ਆਪ ਜੀ ਨੇ ਸ਼ਹਿਰ ਤੋਂ ਬਾਹਰਵਾਰ ਖੁੱਲ੍ਹੀ ਥਾਂ 'ਤੇ ਜਾਣ ਦੀ ਇੱਛਾ ਪ੍ਰਗਟ ਕੀਤੀ। ਆਪ ਜੀ ਜਮਨਾ ਦਰਿਆ ਦੇ ਕੰਢੇ 'ਤੇ ਰਮਣੀਕ ਸਥਾਨ 'ਤੇ ਚਲੇ ਗਏ ਤੇ ਕਾਦਰ ਦੀ ਕੁਦਰਤ ਵਿਚ ਅੰਤਲਾ ਸਮਾਂ ਬਿਤਾਇਆ। ਇਕ ਦਿਨ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਨੇ ਮਾਤਾ ਜੀ ਤੇ ਸਿੱਖ ਸੰਗਤ ਨੂੰ ਦੱਸਿਆ ਕਿ ਉਨ੍ਹਾਂ ਦਾ ਜੋਤੀ-ਜੋਤ ਸਮਾਉਣ ਦਾ ਸਮਾਂ ਨੇੜੇ ਆ ਗਿਆ ਹੈ। ਫਿਰ ਸਿੱਖ ਸੰਗਤ ਨੂੰ ਉਪਦੇਸ਼ ਦਿੱਤਾ ਕਿ ਪਿੱਛੋਂ ਕਿਸੇ ਨੇ ਰੋਣਾ ਨਹੀਂ, ਸਗੋਂ ਭਾਣੇ ਵਿਚ ਰਹਿ ਕੇ ਪਰਮਾਤਮਾ ਦਾ ਸਿਮਰਨ ਤੇ ਕੀਰਤਨ ਕਰਨਾ। ਅੰਤ, ਸਿੱਖ ਸੰਗਤ ਨੂੰ 'ਬਾਬਾ....ਬਕਾਲੇ' ਦਾ ਸੰਕੇਤ ਦੇ ਕੇ ਜਿਉ ਜਲ ਮਹਿ ਜਲੁ ਆਇ ਖਟਾਨਾ॥ ਤਿਉ ਜੋਤੀ ਸੰਗਿ ਜੋਤਿ ਸਮਾਨਾ॥ ਗੁਰਵਾਕ ਅਨੁਸਾਰ ਆਪ ਜੀ ੩੦ ਮਾਰਚ, ੧੬੬੪ ਈ. ਨੂੰ ਜੋਤੀ ਜੋਤ ਸਮਾ ਗਏ।

*ਸਹਾਇਕ ਪੁਸਤਕਾਂ:*

੧. ਸੱਚਖੰਡ ਪੱਤਰ, ਅਗਸਤ ੧੯੮੩, ਸਫਾ ੧੯-੨੦.
੨. ਸਿੱਖ ਇਤਿਹਾਸ, ਭਾਗ ਪਹਿਲਾ, ਸ਼੍ਰੋ. ਗੁ. ਪ੍ਰ. ਕਮੇਟੀ, ਸ੍ਰੀ ਅੰਮ੍ਰਿਤਸਰ.
੩. ਸੱਚਖੰਡ ਪੱਤਰ, ਜੁਲਾਈ, ੧੯੯੬, ਸਫਾ ੧੬.
੪. ਉਹੀ, ਸੱਚਖੰਡ ਪੱਤਰ ਅਕਤੂਬਰ/ਨਵੰਬਰ, ੧੯੯੭, ਸਫਾ ੨੬-੨੭.
੫. ਗੁਰਮਤਿ ਪ੍ਰਕਾਸ਼, ਸਤੰਬਰ ੧੯੭੦, ਸਫਾ ੫੦-੫੧.
੬. ਗੁਰਮਤਿ ਪ੍ਰਕਾਸ਼, ਜੁਲਾਈ ੨੦੦੮, ਸਫਾ ੧੪.
੭. ਸੱਚਖੰਡ ਪੱਤਰ, ਜੂਨ ੨੦੦੪. ਸਫਾ ੬.

## ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗ ਲੱਗਣ ਨਾਲ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਗਨ-ਭੇਟ ਹੋ ਜਾਣ ਦੀਆਂ ਖ਼ਬਰਾਂ ਬਹੁਤ ਹੀ ਦੁੱਖਦਾਈ, ਚਿੰਤਾਜਨਕ ਤੇ ਹਿਰਦੇਵੇਧਕ ਹਨ। ਮਰਯਾਦਾ ਅਨੁਸਾਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੇਵਾ-ਸੰਭਾਲ ਤੇ ਅਦਬ-ਸਤਿਕਾਰ ਬਹਾਲ ਰੱਖਣ ਲਈ ਸਮੁੱਚੇ ਸਿੱਖ ਭਾਈਚਾਰੇ ਨੂੰ ਸੁਚੇਤ ਰਹਿਣਾ ਚਾਹੀਦਾ ਹੈ। ਅਜਿਹੀ ਕੋਈ ਮੰਦਭਾਗੀ ਘਟਨਾ ਨਾ ਵਾਪਰੇ। ਇਸ ਲਈ ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨਾਂ ਵਿੱਚ ਧੂਫ਼, ਲਾਈਟਾਂ, ਪੱਖੇ ਅਤੇ ਬਿਜਲੀ ਦੀਆਂ ਸਜਾਵਟੀ ਲੜੀਆਂ ਉਦੋਂ ਤੱਕ ਹੀ ਜਗਾਈਆਂ ਜਾਣ, ਜਦ ਤੀਕ ਕੋਈ ਨਿਗਰਾਨ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਧੂਫ਼/ਅਗਰਬੱਤੀ ਅਤੇ ਬਿਜਲੀ ਦਾ ਮੇਨ-ਸਵਿੱਚ ਆਦਿ ਬੰਦ ਕਰ ਦੇਣੇ ਚਾਹੀਦੇ ਹਨ।

ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨ ਦੀ ਬਿਜਲੀ ਦੀ ਸਮੁੱਚੀ ਫਿਟਿੰਗ ਤਸੱਲੀਬਖਸ਼ ਕੀਤੀ ਜਾਵੇ। ਹਰ ਗੁਰੂ-ਘਰ ਵਿੱਚ ਅੱਗ ਬੁਝਾਊ ਜੰਤਰ ਲਗਾਉਣ ਦਾ ਵਿਸ਼ੇਸ਼ ਪ੍ਰਬੰਧ ਕੀਤਾ ਜਾਵੇ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਸ਼ਚਿਤ ਟੀਮਾਂ ਹਰੇਕ ਗੁਰੂ-ਘਰ ਪੁੱਜ ਕੇ ਨਿਰੀਖਣ ਕਰਨਗੀਆਂ। ਜੋ ਕਮੇਟੀਆਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਮਰਯਾਦਾ ਅਨੁਸਾਰ ਅਦਬ-ਸਤਿਕਾਰ ਤੇ ਸੇਵਾ-ਸੰਭਾਲ ਠੀਕ ਤਰ੍ਹਾਂ ਨਹੀਂ ਕਰ ਸਕਦੀਆਂ, ਉਨ੍ਹਾਂ ਵਿਰੁੱਧ ਸਖ਼ਤੀ ਨਾਲ ਕਾਰਵਾਈ ਹੋਵੇਗੀ।

**ਸਕੱਤਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਸ਼੍ਰੋਮਣੀ ਕਮੇਟੀ ਸ਼ਤਾਬਦੀਆਂ ਨੂੰ ਸਮਰਪਿਤ ਧਰਮ ਪ੍ਰਚਾਰ ਲਹਿਰ ਕਰੇਗੀ ਪ੍ਰਚੰਡ- ਐਡਵੋਕੇਟ ਧਾਮੀ

### ਅੰਤ੍ਰਿੰਗ ਕਮੇਟੀ ਦੀ ਮੀਟਿੰਗ ਵਿਚ ਪਿੰਡ ਪੱਧਰ ਤੱਕ ਸਿੱਖੀ ਪ੍ਰਚਾਰ ਲਹਿਰ ਅਧੀਨ ਸਮਾਗਮ ਕਰਨ ਨੂੰ ਪ੍ਰਵਾਨਗੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਧਰਮ ਪ੍ਰਚਾਰ ਲਹਿਰ ਨੂੰ ਹੋਰ ਪ੍ਰਚੰਡ ਕਰਦਿਆਂ ਹਲਕਾ ਪੱਧਰ 'ਤੇ ਗੁਰਮਤਿ ਸਮਾਗਮ ਅਤੇ ਅੰਮ੍ਰਿਤ ਸੰਚਾਰ ਕਰਵਾਉਣ ਦਾ ਫੈਸਲਾ ਕੀਤਾ ਗਿਆ ਹੈ। ਇਸ ਤਹਿਤ ਪ੍ਰਚਾਰਕ ਜਥੇ ਹਰ ਪਿੰਡ ਵਿਚ ਜਾ ਕੇ ਸਿੱਖੀ ਦਾ ਪ੍ਰਚਾਰ ਕਰਨਗੇ ਅਤੇ ਹਲਕੇ ਵਿਚ ਹੋਣ ਵਾਲੇ ਅੰਮ੍ਰਿਤ ਸੰਚਾਰ ਲਈ ਸੰਗਤਾਂ ਨੂੰ ਤਿਆਰ ਕਰਨਗੇ। ਇਹ ਗੁਰਮਤਿ ਪ੍ਰਚਾਰ ਵਹੀਰ ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਤਾਗੱਦੀ ਅਤੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ-ਜੋਤਿ ਦਿਵਸ ਦੀ ੪੫੦ ਸਾਲਾ ਸ਼ਤਾਬਦੀ ਨੂੰ ਸਮਰਪਿਤ ਹੋਵੇਗੀ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਵਿਚ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਇਸ ਨੂੰ ਪ੍ਰਵਾਨਗੀ ਦਿੱਤੀ ਗਈ ਹੈ।

ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਇਸ ਸਾਲ ਸਤੰਬਰ ਮਹੀਨੇ ਵਿਚ ਚੌਥੇ ਪਾਤਸ਼ਾਹ ਜੀ ਦਾ ੪੫੦ ਸਾਲਾ ਗੁਰਤਾਗੱਦੀ ਦਿਵਸ ਅਤੇ ਤੀਜੇ ਪਾਤਸ਼ਾਹ ਜੀ ਦਾ ੪੫੦ ਜੋਤੀ-ਜੋਤਿ ਦਿਹਾੜਾ ਸਿੱਖ ਕੌਮ ਵੱਲੋਂ ਕੌਮੀ ਜਾਹੋ-ਜਲਾਲ ਨਾਲ ਮਨਾਏ ਜਾਣਗੇ। ਇਸ ਸਬੰਧ ਵਿਚ ਜ਼ੋਰਦਾਰ ਧਰਮ ਪ੍ਰਚਾਰ ਲਹਿਰ ਪੂਰੇ ਪੰਜਾਬ ਵਿਚ ਤੇਜ਼ ਕੀਤੀ ਜਾਵੇਗੀ। ਹਲਕਾ ਪੱਧਰ 'ਤੇ ਸਮਾਗਮ ਉਲੀਕ ਕੇ ਅੰਮ੍ਰਿਤ ਸੰਚਾਰ ਕਰਵਾਏ ਜਾਣਗੇ। ਉਨ੍ਹਾਂ ਦੱਸਿਆ ਕਿ ਇਨ੍ਹਾਂ ਸ਼ਤਾਬਦੀਆਂ ਦੇ ਸਬੰਧ ਵਿਚ ੧੩ ਅਤੇ ੧੪ ਸਤੰਬਰ ਨੂੰ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਸ੍ਰੀ ਅੰਮ੍ਰਿਤਸਰ ਵਿਖੇ ਸਮਾਗਮ ਹੋਣਗੇ, ਜਦਕਿ ਸ੍ਰੀ ਗੋਇੰਦਵਾਲ ਸਾਹਿਬ ਵਿਖੇ ੧੫ ਤੋਂ ੧੯ ਸਤੰਬਰ ਤੱਕ ਗੁਰਮਤਿ ਸਮਾਗਮ ਆਯੋਜਤ ਕੀਤੇ ਜਾਣਗੇ।

ਸ਼੍ਰੋਮਣੀ ਕਮੇਟੀ ਪ੍ਰਧਾਨ ਅਨੁਸਾਰ ਇਸ ਤੋਂ ਪਹਿਲਾਂ ਧਰਮ ਪ੍ਰਚਾਰ ਲਹਿਰ ਨੂੰ ਯੋਜਨਾਬੱਧ ਢੰਗ ਨਾਲ ਸਰਗਰਮ ਕੀਤਾ ਜਾਵੇਗਾ। ਉਨ੍ਹਾਂ ਇਹ ਵੀ ਦੱਸਿਆ ਕਿ ਪਹਿਲਾਂ ਹੀ ਜ਼ਿਲ੍ਹਾ ਤਰਨ ਤਾਰਨ, ਅੰਮ੍ਰਿਤਸਰ ਅਤੇ ਕਪੂਰਥਲਾ ਦੇ ਪਿੰਡਾਂ ਵਿਚ ਪ੍ਰਚਾਰਕ ਜਥੇ ਕਾਰਜਸ਼ੀਲ ਹਨ, ਜਦਕਿ ਹੁਣ ਪੂਰੇ ਪੰਜਾਬ ਦਾ ਪ੍ਰੋਗਰਾਮ ਉਲੀਕਿਆ ਜਾਵੇਗਾ। ਇਸ ਦੇ ਨਾਲ ਹੀ ਪੰਜਾਬ ਤੋਂ ਬਾਹਰਲੇ ਸੂਬਿਆਂ ਵਿਚ ਸਮਾਗਮ ਅਤੇ ਨਗਰ ਕੀਰਤਨ ਸਜਾਉਣ ਦਾ ਵੀ ਪ੍ਰੋਗਰਾਮ ਹੈ।

ਅੰਤ੍ਰਿੰਗ ਕਮੇਟੀ ਦੀ ਬੈਠਕ ਦੌਰਾਨ ਸ਼੍ਰੋਮਣੀ ਕਮੇਟੀ ਅਤੇ ਵੱਖ-ਵੱਖ ਇਤਿਹਾਸਕ ਗੁਰਦੁਆਰਾ ਸਾਹਿਬਾਨ ਨਾਲ ਸਬੰਧਤ ਮਾਮਲੇ ਵੀ ਵਿਚਾਰੇ ਗਏ। ਇਸ ਤੋਂ ਇਲਾਵਾ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਗ੍ਰੰਥੀ ਸਿੰਘ

ਭਾਈ ਸੁਖਚੈਨ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਮਲਕੀਤ ਸਿੰਘ ਦੇ ਨੌਜੁਆਨ ਸਪੁੱਤਰ ਭਾਈ ਹਰਚਰਨਪ੍ਰੀਤ ਸਿੰਘ ਅਤੇ ਸ਼੍ਰੋਮਣੀ ਕਮੇਟੀ ਮੈਂਬਰ ਬੀਬੀ ਹਰਦੀਪ ਕੌਰ ਖੋਖ ਦੇ ਜਵਾਈ ਭਾਈ ਮਨਜੋਤ ਸਿੰਘ ਦੇ ਅਕਾਲ ਚਲਾਣੇ ਸ਼ੋਕ ਮਤੇ ਪਾਸ ਕਰਦਿਆਂ ਮੂਲਮੰਤਰ ਅਤੇ ਗੁਰਮੰਤਰ ਦੇ ਜਾਪ ਕਰਕੇ ਸ਼ਰਧਾਜਲੀ ਭੇਟ ਕੀਤੀ ਗਈ।

ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਲਈ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਕਮੇਟੀ ਮੈਂਬਰ ਸ. ਰਘਬੀਰ ਸਿੰਘ ਸਹਾਰਨਮਾਜਰਾ, ਸ. ਜਸਮੇਰ ਸਿੰਘ ਲਾਛੜੂ, ਸ. ਖੁਸ਼ਵਿੰਦਰ ਸਿੰਘ ਭਾਟੀਆ, ਬੀਬੀ ਹਰਦੀਪ ਕੌਰ ਖੋਖ, ਬੀਬੀ ਮਲਕੀਤ ਕੌਰ ਕਮਾਲਪੁਰ, ਸ. ਅਮਰਜੀਤ ਸਿੰਘ ਭਲਾਈਪੁਰ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਤੇਜਿੰਦਰ ਸਿੰਘ ਪੱਡਾ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਸ. ਸ਼ਾਹਬਾਜ਼ ਸਿੰਘ, ਸ. ਗੁਰਨਾਮ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਮਨਜੀਤ ਸਿੰਘ, ਸ. ਹਰਭਜਨ ਸਿੰਘ ਵਕਤਾ, ਕਾਨੂੰਨੀ ਸਲਾਹਕਾਰ ਸ. ਅਮਨਬੀਰ ਸਿੰਘ ਸਿਆਲੀ, ਇੰਚਾਰਜ ਸ. ਅਜ਼ਾਦਦੀਪ ਸਿੰਘ, ਸ. ਪ੍ਰਜਿੰਦਰ ਸਿੰਘ, ਸ. ਗੁਰਮੇਜ ਸਿੰਘ, ਸ. ਤਰਸੇਮ ਸਿੰਘ, ਐਕਸੀਅਨ ਸੁਖਜਿੰਦਰ ਸਿੰਘ ਤੇ ਸ. ਅਮਨਦੀਪ ਸਿੰਘ ਸ਼ਾਮਲ ਸਨ।੮ ਜੂਨ

# ਸ਼੍ਰੋਮਣੀ ਕਮੇਟੀ ਨੇ ਸ਼ਰਧਾ ਨਾਲ ਮਨਾਇਆ ਪੰਜਵੇਂ ਪਾਤਸ਼ਾਹ ਜੀ ਦਾ ਸ਼ਹੀਦੀ ਦਿਹਾੜਾ

## ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਹੋਏ ਗੁਰਮਤਿ ਸਮਾਗਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਪੰਜਵੇਂ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਦਾ ਸ਼ਹੀਦਾ ਦਿਹਾੜਾ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ। ਇਥੇ ਸਥਿਤ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਨਿਰਮਲਜੀਤ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ। ਅਰਦਾਸ ਭਾਈ ਸੁਖਦੇਵ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਭਾਈ ਨਿਰਮਲ ਸਿੰਘ ਨੇ ਸਰਵਣ ਕਰਵਾਇਆ।

ਸਮਾਗਮ ਸਮੇਂ ਧਰਮ ਪ੍ਰਚਾਰ ਕਮੇਟੀ ਦੇ ਪ੍ਰਚਾਰਕ ਭਾਈ ਬਲਵੰਤ ਸਿੰਘ ਐਨੋਕੋਟ ਨੇ ਸੰਗਤ ਨਾਲ ਪੰਜਵੇਂ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਦੇ ਜੀਵਨ ਇਤਿਹਾਸ ਸਬੰਧੀ ਵਿਚਾਰਾਂ ਕੀਤੀਆਂ। ਉਨ੍ਹਾ ਕਿਹਾ ਕਿ ਗੁਰੂ ਸਾਹਿਬ ਨੇ ਹੱਕ, ਸੱਚ ਦੀ ਖ਼ਾਤਰ ਆਪਣੀ ਸ਼ਹਾਦਤ ਦਿੱਤੀ ਅਤੇ ਜਬਰ ਦਾ ਮੁਕਾਬਲਾ ਕਰਨ ਵਾਸਤੇ ਮਾਨਵਤਾ ਨੂੰ ਭੈਅ ਮੁਕਤ ਕੀਤਾ। ਉਨ੍ਹਾਂ ਸੰਗਤ ਨੂੰ ਗੁਰੂ ਸਾਹਿਬ ਦੇ ਜੀਵਨ ਤੋਂ ਪ੍ਰੇਰਣਾ ਲੈਣ ਦੀ ਅਪੀਲ ਵੀ ਕੀਤੀ। ਇਸ ਮੌਕੇ ਮੈਨੇਜਰ ਸ. ਹਰਪ੍ਰੀਤ ਸਿੰਘ, ਮੀਤ ਮੈਨੇਜਰ ਸ. ਜਸਬੀਰ ਸਿੰਘ ਸਮੇਤ ਸੰਗਤਾਂ ਹਾਜ਼ਰ ਸਨ।

ਇਸੇ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਵੀ ਵੱਡੀ ਗਿਣਤੀ ਵਿਚ ਸੰਗਤਾਂ ਨੇ ਨਤਮਸਤਕ ਹੋ ਕੇ ਗੁਰੂ ਸਾਹਿਬ ਪ੍ਰਤੀ ਸ਼ਰਧਾ ਦਾ ਪ੍ਰਗਟਾਵਾ ਕੀਤਾ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਅਤੇ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਸਮੇਤ ਇਥੇ ਸਥਿਤ ਹੋਰ ਗੁਰਦੁਆਰਾ ਸਾਹਿਬਾਨ ਵਿਖੇ ਵੀ ਠੰਡੇ ਮਿੱਠੇ ਜਲ ਦੀਆਂ ਛਬੀਲਾਂ ਲਗਾਈਆਂ ਗਈਆਂ।੧੦ ਜੂਨ

# ਕੈਥਲ 'ਚ ਸਿੱਖ ਦੀ ਕੁੱਟਮਾਰ ਦਾ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਲਿਆ ਸਖ਼ਤ ਨੋਟਿਸ

## ਸਰਕਾਰਾਂ ਦੇਸ਼ ਅੰਦਰ ਸਿੱਖਾਂ ਖਿਲਾਫ ਵਧ ਰਹੇ ਨਫ਼ਰਤੀ ਮਹੌਲ ਨੂੰ ਰੋਕਣ ਲਈ ਆਪਣੀ ਜਿੰਮੇਵਾਰੀ ਨਿਭਾਉਣ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਹਰਿਆਣਾ ਦੇ ਕੈਥਲ ਵਿਖੇ ਇੱਕ ਸਿੱਖ ਦੀ ਨਫ਼ਰਤੀ ਭਾਵਨਾ ਨਾਲ ਕੁੱਟਮਾਰ ਕਰਨ ਦਾ ਸਖ਼ਤ ਨੋਟਿਸ ਲੈਂਦਿਆਂ ਕਿਹਾ ਹੈ ਕਿ ਪੁਲਿਸ ਪ੍ਰਸ਼ਾਸਨ ਦੋਸ਼ੀਆਂ ਨੂੰ ਤੁਰੰਤ ਗ੍ਰਿਫ਼ਤਾਰ ਕਰਕੇ ਉਨ੍ਹਾਂ ਖਿਲਾਫ ਕਨੂੰਨੀ ਕਾਰਵਾਈ ਕਰੇ। ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਘਟਨਾ ਨਾਲ ਸਮੁੱਚੇ ਸਿੱਖ ਜਗਤ ਦੀਆਂ ਭਾਵਨਾਵਾਂ ਨੂੰ ਸੱਟ ਵੱਜੀ ਹੈ ਲਿਹਾਜਾ ਹਰਿਆਣਾ ਸਰਕਾਰ ਇਸ ਨੂੰ ਗੰਭੀਰਤਾ ਨਾਲ ਲਵੇ ਅਤੇ ਸੂਬੇ ਅੰਦਰ ਵੱਸਦੇ ਸਿੱਖਾਂ ਦੀ ਸੁਰੱਖਿਆ ਯਕੀਨੀ ਬਣਾਵੇ।

ਉਨ੍ਹਾਂ ਕਿਹਾ ਕਿ ਪਿਛਲੇ ਕੁਝ ਸਮੇਂ ਤੋਂ ਵੇਖਣ ਵਿੱਚ ਆ ਰਿਹਾ ਹੈ ਕਿ ਸਿੱਖਾਂ ਵਿਰੁੱਧ ਭਾਰਤ ਦੇਸ਼ ਅੰਦਰ ਲਗਾਤਾਰ ਨਫ਼ਰਤੀ ਮਹੌਲ ਸਿਰਜਿਆ ਜਾ ਰਿਹਾ ਹੈ ਅਤੇ ਵੱਖ-ਵੱਖ ਸੂਬਿਆਂ 'ਚ ਬਿਨਾਂ ਕਿਸੇ ਕਾਰਨ ਹੀ ਸਿੱਖਾਂ ਨੂੰ ਨਿਸ਼ਾਨੇ 'ਤੇ ਲਿਆ ਜਾਂਦਾ ਹੈ। ਸਰਕਾਰਾਂ ਦੀ ਇਹ ਜਿੰਮੇਵਾਰੀ ਹੈ ਕਿ ਦੇਸ਼ ਅੰਦਰ ਹਰ ਵਰਗ, ਹਰ ਧਰਮ ਅਤੇ ਹਰ ਫਿਰਕੇ ਦੇ ਲੋਕਾਂ ਧਾਰਮਿਕ ਅਜ਼ਾਦੀ ਅਤੇ ਹੱਕ ਹਕੂਕਾਂ ਦੀ ਤਰਜਮਾਨੀ ਕਰੇ। ਜਿਹੜੇ ਵੀ ਲੋਕ ਦੇਸ਼ ਦੇ ਸੰਵਿਧਾਨ ਵਿਰੁੱਧ ਜਾ ਕੇ ਨਫ਼ਰਤੀ ਅਤੇ ਫਿਰਕੂ ਮਹੌਲ ਸਿਰਜਦੇ ਹਨ ਉਨ੍ਹਾਂ ਵਿਰੁੱਧ ਸਖ਼ਤ ਕਾਰਵਾਈ ਜ਼ਰੂਰ ਹੋਵੇ।

ਐਡਵੋਕੇਟ ਧਾਮੀ ਨੇ ਕਿਹਾ ਕਿ ਕੈਥਲ ਦੇ ਰਹਿਣ ਵਾਲੇ ਸ. ਸੁਖਵਿੰਦਰ ਸਿੰਘ ਨੂੰ ਅਣਪਛਾਤੇ ਦੋ ਵਿਅਕਤੀਆਂ ਵੱਲੋਂ ਸ਼ਹਿਰ ਦੇ ਨਜ਼ਦੀਕ ਰੋਕ ਕੇ ਨਫ਼ਰਤੀ ਟਿਪਣੀਆਂ ਕਰਨਾ ਅਤੇ ਕੁੱਟਮਾਰ ਕਰਨੀ ਦੇਸ਼ ਵਿੱਚ ਵੱਧ ਰਹੀ ਨਫ਼ਰਤੀ ਹਿੰਸਾ ਦਾ ਪ੍ਰਗਟਾਵਾ ਹੈ ਜਿਸ ਪ੍ਰਤੀ ਹਰਿਆਣਾ ਸਰਕਾਰ ਦੇ ਨਾਲ-ਨਾਲ ਕੇਂਦਰ ਸਰਕਾਰ ਦੀ ਵੀ ਜਿੰਮੇਵਾਰੀ ਬਣਦੀ ਹੈ ਕਿ ਇਸ ਵਰਤਾਰੇ ਨੂੰ ਸੰਜੀਦਗੀ ਨਾਲ ਲਵੇ ਕਿਉਂਕਿ ਅਜਿਹੀਆਂ ਹਰਕਤਾਂ ਦੇਸ਼ ਹਿਤ ਵਿੱਚ ਨਹੀਂ ਹਨ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਕੈਥਲ 'ਚ ਸਿੱਖ ਦੀ ਕੁੱਟਮਾਰ ਦੇ ਮਾਮਲੇ ਵਿੱਚ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਿਰਦੇਸ਼ ਅਨੁਸਾਰ ਕੈਥਲ ਦੇ ਪੁਲਿਸ ਕਪਤਾਨ ਨੂੰ ਈ-ਮੇਲ ਪੱਤਰ ਭੇਜ ਕੇ ਦੋਸ਼ੀਆਂ ਖਿਲਾਫ ਬਣਦੀ ਕਾਰਵਾਈ ਲਈ ਕਿਹਾ ਗਿਆ ਹੈ।

੧੧ ਜੂਨ

# ਕੁਰੂਕਸ਼ੇਤਰ ਦੀ ਆਯੂਸ਼ ਯੂਨੀਵਰਸਿਟੀ ਦੇ ਵੀਸੀ ਵੱਲੋਂ ਸਿੱਖ ਇਤਿਹਾਸ ਨੂੰ ਵਿਗਾੜਨ 'ਤੇ ਸ਼੍ਰੋਮਣੀ ਕਮੇਟੀ ਨੇ ਕੀਤਾ ਇਤਰਾਜ਼

## -ਯੂਨੀਵਰਸਿਟੀ ਦੇ ਚਾਂਸਲਰ ਤੇ ਹਰਿਆਣਾ ਦੇ ਰਾਜਪਾਲ ਨੂੰ ਕਾਰਵਾਈ ਲਈ ਕਿਹਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਕੁਰੂਕਸ਼ੇਤਰ ਸਥਿਤ ਸ਼੍ਰੀ ਕ੍ਰਿਸ਼ਨ ਆਯੂਸ਼ ਯੂਨੀਵਰਸਿਟੀ ਦੇ ਉਪ-ਕੁਲਪਤੀ ਵੱਲੋਂ ਪੰਜਵੇਂ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਦੇ ਸ਼ਹੀਦੀ ਦਿਹਾੜੇ

ਮੌਕੇ ਯੂਨੀਵਰਸਿਟੀ ਵਿੱਚ ਕੀਤੇ ਸਮਾਗਮ ਦੌਰਾਨ ਗੁਰ ਇਤਿਹਾਸ ਨੂੰ ਵਿਗਾੜ ਕੇ ਪੇਸ਼ ਕਰਨ 'ਤੇ ਇਤਰਾਜ਼ ਪ੍ਰਗਟ ਕੀਤਾ ਹੈ। ਸ਼੍ਰੋਮਣੀ ਕਮੇਟੀ ਵੱਲੋਂ ਇਸ ਮਾਮਲੇ ਵਿੱਚ ਯੂਨੀਵਰਸਿਟੀ ਦੇ ਚਾਂਸਲਰ ਤੇ ਹਰਿਆਣਾ ਦੇ ਰਾਜਪਾਲ ਸ੍ਰੀ ਬੰਡਾਰੂ ਦੱਤਾਤ੍ਰੇਆ ਨੂੰ ਇੱਕ ਈ-ਮੇਲ ਪੱਤਰ ਭੇਜ ਕੇ ਯੂਨੀਵਰਸਿਟੀ ਦੇ ਉਪ-ਕੁਲਪਤੀ ਪ੍ਰੋਫੈਸਰ ਵੈਦ ਕਰਤਾਰ ਸਿੰਘ ਧੀਮਾਨ ਪਾਸੋਂ ਸਪੱਸ਼ਟੀਕਰਨ ਲੈਣ ਅਤੇ ਉਨ੍ਹਾਂ ਪਾਸੋਂ ਸਿੱਖ ਜਗਤ ਤੋਂ ਮੁਆਫੀ ਮੰਗਵਾਉਣ ਲਈ ਆਖਿਆ ਹੈ।

ਇਸ ਸਬੰਧੀ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਿੱਖਾਂ ਦਾ ਇਤਿਹਾਸ ਬਿਲਕੁਲ ਵਿਲੱਖਣ ਅਤੇ ਮੌਲਿਕ ਹੈ, ਜਿਸ ਨੂੰ ਸਾਜ਼ਸ਼ ਤਹਿਤ ਰਲਗੱਡ ਕਰਨ ਦੀਆਂ ਚਾਲਾਂ ਚੱਲੀਆਂ ਜਾ ਰਹੀਆਂ ਹਨ। ਇਸੇ ਵਰਤਾਰੇ ਤਹਿਤ ਹੀ ਸ੍ਰੀ ਕ੍ਰਿਸ਼ਨ ਆਯੂਸ਼ ਯੂਨੀਵਰਸਿਟੀ ਕੁਰੂਕਸ਼ੇਤਰ ਦੇ ਉਪ-ਕੁਲਪਤੀ ਨੇ ਇਤਰਾਜ਼ਯੋਗ ਹਰਕਤ ਕੀਤੀ ਗਈ ਹੈ ਜਿਸ ਨੂੰ ਬਰਦਾਸ਼ਤ ਨਹੀਂ ਕੀਤਾ ਜਾ ਸਕਦਾ। ਉਨ੍ਹਾਂ ਆਖਿਆ ਕਿ ਵੀਸੀ ਵੱਲੋਂ ਸ੍ਰੀ ਗੁਰੂ ਅਰਜਨ ਦੇਵ ਜੀ ਦੀ ਸ਼ਹਾਦਤ ਦੇ ਇਤਿਹਾਸ ਨੂੰ ਜਾਣਬੁੱਝ ਕੇ ਵਿਗਾੜਦਿਆਂ ਇਸ ਨੂੰ ਸਨਾਤਨ ਹਿੰਦੂ ਧਰਮ ਦੀ ਰਖਵਾਲੀ ਲਈ ਆਖਣਾ ਬਿਲਕੁਲ ਗਲਤ ਹੈ। ਇਹ ਸਿੱਖ ਇਤਿਹਾਸ ਤੇ ਸਿਧਾਤਾਂ ਨੂੰ ਸੱਟ ਮਾਰਨ ਵਾਲੀ ਕਾਰਵਾਈ ਹੈ। ਜੇਕਰ ਇੱਕ ਜਿੰਮੇਵਾਰ ਅਹੁਦੇ ਉੱਤੇ ਬੈਠਾ ਵਿਅਕਤੀ ਹੀ ਅਜਿਹੀ ਹਰਕਤ ਕਰੇ ਤਾਂ ਇਹ ਹੋਰ ਵੀ ਗੰਭੀਰ ਅਤੇ ਸਾਜ਼ਸ਼ਪੂਰਨ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਯੂਨੀਵਰਸਿਟੀ ਦੇ ਵੀਸੀ ਖਿਲਾਫ ਸਖ਼ਤ ਕਾਰਵਾਈ ਕੀਤੀ ਜਾਣੀ ਚਾਹੀਦੀ ਹੈ ਕਿਉਂਕਿ ਇੱਕ ਸਰਕਾਰੀ ਅਦਾਰੇ ਦੇ ਜਿੰਮੇਵਾਰ ਅਧਿਕਾਰੀਆਂ ਦਾ ਫਰਜ਼ ਬਣਦਾ ਹੈ ਕਿ ਉਹ ਕਿਸੇ ਵੀ ਧਰਮ ਦੀਆਂ ਭਾਵਨਾਵਾਂ ਦਾ ਖਿਆਲ ਰੱਖੇ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬਾਨ ਦੇ ਗੁਰਪੁਰਬ ਮਨਾਉਣੇ ਚੰਗੀ ਗੱਲ ਹੈ ਪਰੰਤੂ ਇਹ ਸਿੱਖ ਧਰਮ ਦੀਆਂ ਰਵਾਇਤਾਂ ਅਤੇ ਇਤਿਹਾਸ ਨੂੰ ਵਿਗਾੜਨ ਵਾਸਤੇ ਨਾ ਮਨਾਏ ਜਾਣ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਹ ਗੰਭੀਰ ਜਾਂਚ ਦਾ ਮਾਮਲਾ ਹੈ ਜਿਸ ਪ੍ਰਤੀ ਯੂਨੀਵਰਸਿਟੀ ਦੇ ਚਾਂਸਲਰ ਅਤੇ ਹਰਿਆਣਾ ਦੇ ਰਾਜਪਾਲ ਨੂੰ ਸਖ਼ਤ ਨੋਟਿਸ ਲੈਣਾ ਚਾਹੀਦਾ ਹੈ। ਉਨ੍ਹਾਂ ਕਿਹਾ ਸ਼੍ਰੋਮਣੀ ਕਮੇਟੀ ਵੱਲੋਂ ਹਰਿਆਣਾ ਦੇ ਰਾਜਪਾਲ ਨੂੰ ਕਾਰਵਾਈ ਲਈ ਈ-ਮੇਲ ਪੱਤਰ ਭੇਜਿਆ ਗਿਆ ਹੈ ਅਤੇ ਜੇਕਰ ਸਮੇਂ ਸਿਰ ਕਾਰਵਾਈ ਨਹੀਂ ਕੀਤੀ ਜਾਂਦੀ ਤਾਂ ਸ਼੍ਰੋਮਣੀ ਕਮੇਟੀ ਕਨੂੰਨੀ ਤੌਰ 'ਤੇ ਅੱਗੇ ਵਧੇਗੀ।

੧੧ ਜੂਨ

# ਮਹਾਰਾਜਾ ਰਣਜੀਤ ਸਿੰਘ ਦੀ ਬਰਸੀ ਮੌਕੇ ਪਾਕਿਸਤਾਨ ਜਾਣ ਲਈ 316 ਸ਼ਰਧਾਲੂਆਂ ਨੂੰ ਮਿਲੇ ਵੀਜ਼ੇ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਮਹਾਰਾਜਾ ਰਣਜੀਤ ਸਿੰਘ ਦੀ ਬਰਸੀ ਮੌਕੇ ਪਾਕਿਸਤਾਨ ਭੇਜੇ ਜਾਣ ਵਾਲੇ ਜਥੇ ਲਈ ੩੧੬ ਸ਼ਰਧਾਲੂਆਂ ਨੂੰ ਵੀਜ਼ੇ ਪ੍ਰਾਪਤ ਹੋਏ ਹਨ। ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਜਾਣਕਾਰੀ ਦਿੰਦਿਆਂ ਦੱਸਿਆ ਹੈ ਕਿ ਮਹਾਰਾਜਾ ਰਣਜੀਤ ਸਿੰਘ ਦੀ ਬਰਸੀ ਸਬੰਧੀ ਗੁਰਦੁਆਰਾ ਸ੍ਰੀ ਡੇਰਾ ਸਾਹਿਬ ਲਾਹੌਰ ਵਿਖੇ ਹੋਣ ਵਾਲੇ ਸਮਾਗਮ ਵਿਚ ਸ਼ਮੂਲੀਅਤ ਕਰਨ ਦੇ ਨਾਲ ਪਾਕਿਸਤਾਨ ਸਥਿਤ ਹੋਰ ਗੁਰਧਾਮਾਂ ਦੇ ਦਰਸ਼ਨਾਂ ਲਈ ੩੩੯ ਸ਼ਰਧਾਲੂਆਂ ਦੇ ਪਾਸਪੋਰਟ ਵੀਜ਼ਾ ਲਗਵਾਉਣ ਲਈ ਭੇਜੇ ਗਏ ਸਨ, ਜਿਨ੍ਹਾਂ ਵਿਚੋਂ ੩੧੬ ਨੂੰ ਵੀਜ਼ੇ ਪ੍ਰਾਪਤ ਹੋਏ ਹਨ। ਉਨ੍ਹਾਂ ਦੱਸਿਆ ਕਿ ਦਿੱਲੀ ਸਥਿਤ ਪਾਕਿਸਤਾਨ ਦੂਤਾਵਾਸ ਵੱਲੋਂ ੨੩ ਸ਼ਰਧਾਲੂਆਂ ਦੇ ਨਾਮ ਕੱਟ ਦਿੱਤੇ ਗਏ ਹਨ।

੧੪ ਜੂਨ



ਸ਼੍ਰੋਮਣੀ ਕਮੇਟੀ ਦੇ ਦਫ਼ਤਰ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਸ਼ਾਮਲ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ: ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀ:ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਅਤੇ ਅੰਤ੍ਰਿੰਗ ਕਮੇਟੀ ਮੈਂਬਰ ਤੇ ਅਧਿਕਾਰੀ। (8 ਜੂਨ)



ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਵਿਖੇ ਭਾਈ ਅਵਤਾਰ ਸਿੰਘ ਖੰਡਾ ਤੇ ਭਾਈ ਹਰਦੀਪ ਸਿੰਘ ਨਿੱਝਰ ਦੀ ਯਾਦ ਵਿਚ ਕਰਵਾਏ ਗਏ ਸਮਾਗਮ ਸਮੇਂ ਭਾਈ ਅਵਤਾਰ ਸਿੰਘ ਖੰਡਾ ਦੀ ਮਾਤਾ ਚਰਨਜੀਤ ਕੌਰ ਨੂੰ ਸਨਮਾਨ ਦਿੰਦੇ ਹੋਏ ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਅਤੇ ਹਾਜ਼ਰ ਮੈਂਬਰ ਭਾਈ ਗੁਰਚਰਨ ਸਿੰਘ ਗਰੇਵਾਲ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਹਰਦੇਵ ਸਿੰਘ ਰੋਗਲਾ, ਸ. ਮਲਕੀਤ ਸਿੰਘ ਚੰਗਾਲ, ਸਕੱਤਰ ਸ. ਪ੍ਰਤਾਪ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸਾਬਕਾ ਮੈਂਬਰ ਪਾਰਲੀਮੈਂਟ ਸ. ਸਿਮਰਨਜੀਤ ਸਿੰਘ ਮਾਨ ਤੇ ਹੋਰ। (15 ਜੂਨ)



ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੇ ਮੁਗਲ ਫ਼ੌਜਾਂ ਨਾਲ ਹੋਏ ਪਹਿਲੇ ਯੁੱਧ ਨੂੰ ਫ਼ਤਹਿ ਕਰਨ ਦੀ ਯਾਦ ਵਿਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ਼ਹੀਦ ਗੰਜ ਬਾਬਾ ਦੀਪ ਸਿੰਘ ਜੀ ਤੋਂ ਗੁਰਦੁਆਰਾ ਕਿਲ੍ਹਾ ਸ੍ਰੀ ਲੋਹਗੜ੍ਹ ਸਾਹਿਬ ਤੱਕ ਸਜਾਏ ਗਏ ਵਿਸ਼ੇਸ਼ ਨਗਰ ਕੀਰਤਨ ਸਮੇਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਤੇ ਸੰਗਤਾਂ। (15 ਜੂਨ)



ਅੰਮ੍ਰਿਤਸਰ ਦੇ ਪੁਲਿਸ ਕਮਿਸ਼ਨਰ ਸ. ਰਣਜੀਤ ਸਿੰਘ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਿਜੈ ਸਿੰਘ ਤੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ। (15 ਜੂਨ)



ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਦੀ ਪ੍ਰਧਾਨਗੀ ਕਰਦੇ ਹੋਏ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਅਤੇ ਸ਼ਾਮਲ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜੈਬ ਸਿੰਘ ਅਭਿਆਸੀ, ਭਾਈ ਪ੍ਰਿਤਪਾਲ ਸਿੰਘ, ਸ. ਸੁਖਵਰਸ਼ ਸਿੰਘ ਪੰਨੂ, ਸ. ਮਨਜੀਤ ਸਿੰਘ ਬੱਪੀਆਣਾ, ਸ. ਅਵਤਾਰ ਸਿੰਘ ਵਣਵਾਲਾ, ਸ. ਰਾਮਪਾਲ ਸਿੰਘ ਬਹਿਣੀਵਾਲ, ਓਐੱਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਵਧੀਕ ਸਕੱਤਰ ਸ. ਬਿਜੈ ਸਿੰਘ, ਮੀਤ ਸਕੱਤਰ ਸ. ਹਰਭਜਨ ਸਿੰਘ ਵਕਤਾ ਤੇ ਸ. ਸੁਖਬੀਰ ਸਿੰਘ। (18 ਜੂਨ)



ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਤਾਗੱਦੀ ਦਿਵਸ ਅਤੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ ਜੋਤਿ ਦਿਵਸ ਦੀ 450 ਸਾਲਾ ਸ਼ਤਾਬਦੀ ਦਾ ਲੋਗੋ ਜਾਰੀ ਕਰਦੇ ਹੋਏ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਸਾਹਿਬਾਨ ਤੇ ਅਧਿਕਾਰੀ। (18 ਜੂਨ)



ਮਹਾਰਾਜਾ ਰਣਜੀਤ ਸਿੰਘ ਦੀ ਬਰਸੀ ਮੌਕੇ ਪਾਕਿਸਤਾਨ ਲਈ ਸਿੱਖ ਸ਼ਰਧਾਲੂਆਂ ਦੇ ਜਥੇ ਨੂੰ ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਤੋਂ ਰਵਾਨਗੀ ਮੌਕੇ ਸਕੱਤਰ ਸ. ਪ੍ਰਤਾਪ ਸਿੰਘ ਤੇ ਸ. ਬਲਵਿੰਦਰ ਸਿੰਘ ਕਾਹਲਵਾਂ ਸਮੇਤ ਹੋਰ ਅਧਿਕਾਰੀ ਜਥੇ ਦੇ ਲੀਡਰ ਸ. ਖੁਸ਼ਵਿੰਦਰ ਸਿੰਘ ਭਾਟੀਆ, ਡਿਪਟੀ ਲੀਡਰ ਸ. ਗੁਰਮੀਤ ਸਿੰਘ ਬੂਹ, ਬੀਬੀ ਹਰਜਿੰਦਰ ਕੌਰ ਤੇ ਮੀਤ ਸਕੱਤਰ ਸ. ਗੁਰਚਰਨ ਸਿੰਘ ਕੋਹਾਲਾ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਕਰਨ ਸਮੇਂ ਅਤੇ ਹਾਜ਼ਰ ਕਰਮਚਾਰੀ ਤੇ ਸੰਗਤਾਂ। (21 ਜੂਨ)



ਗੁਰਦੁਆਰਾ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਭਗਤ ਕਬੀਰ ਜੀ ਦੇ ਜਨਮ ਦਿਹਾੜੇ ਸਬੰਧੀ ਕਰਵਾਏ ਸਮਾਗਮ ਸਮੇਂ ਅਰਦਾਸ 'ਚ ਸ਼ਾਮਲ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸ. ਅਮਰੀਕ ਸਿੰਘ ਵਿਛੋਆ, ਸ. ਗੁਰਨਾਮ ਸਿੰਘ ਜੱਸਲ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਹਰਭਜਨ ਸਿੰਘ ਵਕਤਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਤੇ ਸੰਗਤਾਂ। (21 ਜੂਨ)



ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੇ ਪ੍ਰਕਾਸ਼ ਪੁਰਬ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸੰਬੋਧਨ ਕਰਦੇ ਹੋਏ ਜਥੇਦਾਰ ਗਿਆਨੀ ਰਘਬੀਰ ਸਿੰਘ ਜੀ,
ਸਮਾਗਮ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਸਾਹਿਬਾਨ ਤੇ ਸੰਗਤਾਂ। (22 ਜੂਨ)



ਗੁਰਦੁਆਰਾ ਸ੍ਰੀ ਪਲਾਹ ਸਾਹਿਬ ਵਿਖੇ ਵੱਖ ਵੱਖ ਨਿਰਮਾਣ ਕਾਰਜਾਂ ਦੀ ਕਾਰਸੇਵਾ ਆਰੰਭ ਕਰਨ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ,
ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸ੍ਰੀ ਦਰਬਾਰ ਸਾਹਿਬ ਦੇ ਗ੍ਰੰਥੀ ਗਿਆਨੀ ਬਲਵਿੰਦਰ ਸਿੰਘ,
ਬਾਬਾ ਕਸ਼ਮੀਰ ਸਿੰਘ ਕਾਰਸੇਵਾ ਭੂਰੀ ਵਾਲੇ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਮੰਗਵਿੰਦਰ ਸਿੰਘ ਖਾਪੜਖੇੜੀ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ (22 ਜੂਨ)



ਸ੍ਰੀ ਅਕਾਲ ਤਖ਼ਤ ਸਾਹਿਬ ਦੇ ਸਥਾਪਨਾ ਦਿਵਸ ਮੌਕੇ ਸੰਬੋਧਨ ਕਰਦੇ ਹੋਏ ਜਥੇਦਾਰ ਗਿਆਨੀ ਰਘਬੀਰ ਸਿੰਘ ਜੀ, ਸਮਾਗਮ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਸਾਹਿਬਾਨ ਤੇ ਸੰਗਤਾਂ। (26 ਜੂਨ)






ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਮਾਨਸਾ ਜ਼ਿਲ੍ਹੇ ਦੇ ਹਲਕਾ ਜੋਗਾ ਵਿਖੇ ਮੈਂਬਰ ਸ. ਗੁਰਪ੍ਰੀਤ ਸਿੰਘ ਝੱਬਰ ਦੇ ਯਤਨਾਂ ਨਾਲ ਪਿਛਲੇ ਇਕ ਮਹੀਨੇ ਤੋਂ ਵੱਖ-ਵੱਖ ਪਿੰਡਾਂ ਵਿਚ ਲਗਾਏ ਗਏ ਗੁਰਮਤਿ ਕੈਂਪਾਂ ਵਿਚ ਭਾਗ ਲੈਣ ਵਾਲੇ ਬੱਚਿਆਂ ਦੇ ਗੁਰਦੁਆਰਾ ਭਾਈ ਬਹਿਲੋ ਜੀ ਫਫੜੇ ਭਾਈਕੇ ਵਿਖੇ ਕਰਵਾਏ ਗਏ ਸਨਮਾਨ ਸਮਾਰੋਹ ਦੌਰਾਨ ਸੰਬੋਧਨ ਕਰਦੇ ਹੋਏ ਤਖ਼ਤ ਸ੍ਰੀ ਦਮਦਮਾ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਅਤੇ ਹੇਠਾਂ ਬੱਚਿਆਂ ਅਤੇ ਸੰਗਤ ਦਾ ਵਿਸ਼ਾਲ ਇਕੱਠ। (29 ਜੂਨ)



ਉੱਤਰ ਪ੍ਰਦੇਸ਼ ਅੰਦਰ ਲਗਾਏ ਗਏ 30 ਦਿਨਾ ਗੁਰਮਤਿ ਕੈਂਪ ਦੀ ਸੰਪੂਰਨਤਾ ਮੌਕੇ ਬੱਚਿਆਂ ਨੂੰ ਸਨਮਾਨਿਤ ਕਰਦੇ ਹੋਏ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ। (30 ਜੂਨ)




ਚੰਡੀਗੜ੍ਹ ਸਥਿਤ ਗੁਰਦੁਆਰਾ ਸ੍ਰੀ ਕਲਗੀਧਰ ਨਿਵਾਸ ਸੈਕਟਰ 27 ਵਿਖੇ ਸ਼੍ਰੋਮਣੀ ਕਮੇਟੀ ਕਾਲਜਾਂ ਦੇ ਰੁਜ਼ਗਾਰ ਮੇਲੇ ਦੌਰਾਨ ਵੱਖ-ਵੱਖ ਕੰਪਨੀਆਂ ਵੱਲੋਂ 300 ਵਿਦਿਆਰਥੀ ਚੁਣਨ ਸਮੇਂ ਮੌਜੂਦ ਸ਼੍ਰੋਮਣੀ ਕਮੇਟੀ ਦੇ ਮੈਂਬਰ ਬੀਬੀ ਹਰਜਿੰਦਰ ਕੌਰ, ਸਕੱਤਰ ਵਿਦਿਆ ਇੰਜੀ: ਸੁਖਮਿੰਦਰ ਸਿੰਘ ਸਮੇਤ ਹੋਰ ਸ਼ਖ਼ਸੀਅਤਾਂ। (1 ਜੁਲਾਈ)



4 ਜੁਲਾਈ 1955 ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ 'ਤੇ ਹੋਏ ਹਮਲੇ ਦੀ ਯਾਦ 'ਚ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਕਰਵਾਏ ਗਏ ਗੁਰਮਤਿ ਸਮਾਗਮ ਦੌਰਾਨ ਅਰਦਾਸ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ੍ਰੀ ਦਰਬਾਰ ਸਾਹਿਬ ਦੇ ਜਨਰਲ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਚੀਫ਼ ਅਕਾਊਂਟੈਂਟ ਸ. ਮਿਲਖਾ ਸਿੰਘ, ਸੁਪ੍ਰਿੰਟੈਂਡੈਂਟ ਪ੍ਰਚਾਰ ਸ. ਮਲਕੀਤ ਸਿੰਘ ਬਹਿੜਵਾਲ ਤੇ ਹੋਰ। (4 ਜੁਲਾਈ)



ਸ਼੍ਰੋਮਣੀ ਕਮੇਟੀ ਦੇ ਮੁੱਖ ਦਫਤਰ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਸ਼ਾਮਲ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ. ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖ਼ਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਕਮੇਟੀ ਮੈਂਬਰ ਤੇ ਅਧਿਕਾਰੀ। (5 ਜੁਲਾਈ)

# ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਵਿਖੇ ਭਾਈ ਅਵਤਾਰ ਸਿੰਘ ਤੇ ਭਾਈ ਹਰਦੀਪ ਸਿੰਘ ਦੀ ਯਾਦ 'ਚ ਸਮਾਗਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਅਤੇ ਵੱਖ-ਵੱਖ ਸਿੱਖ ਜਥੇਬੰਦੀਆਂ ਵੱਲੋਂ ਸਾਂਝੇ ਤੌਰ 'ਤੇ ਭਾਈ ਅਵਤਾਰ ਸਿੰਘ ਖੰਡਾ ਅਤੇ ਭਾਈ ਹਰਦੀਪ ਸਿੰਘ ਨਿੱਝਰ ਦੀ ਯਾਦ ਵਿੱਚ ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਸਥਿਤ ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਵਿਖੇ ਸਮਾਗਮ ਕਰਵਾਇਆ ਗਿਆ। ਇਸ ਮੌਕੇ ਭਾਈ ਜਗਰੂਪ ਸਿੰਘ ਦੇ ਰਾਗੀ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਅਰਦਾਸ ਉਪਰੰਤ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ ਨੇ ਸਰਵਣ ਕਰਵਾਇਆ। ਸਮਾਗਮ ਮੌਕੇ ਪੁੱਜੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਭਾਈ ਅਵਤਾਰ ਸਿੰਘ ਦੀ ਮਾਤਾ ਚਰਨਜੀਤ ਕੌਰ ਨੂੰ ਗੁਰੂ ਬਖਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ।

ਇਸ ਮੌਕੇ ਗੱਲਬਾਤ ਕਰਦਿਆਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਿੱਖਾਂ ਲਈ ਗੁਰੂ ਸਾਹਿਬਾਨ ਦੇ ਸਿਧਾਂਤ ਅਤੇ ਸਿੱਖਿਆਵਾਂ ਪ੍ਰੇਰਣਾ ਸਰੋਤ ਹਨ। ਹਰ ਸਿੱਖ ਦਾ ਫ਼ਰਜ਼ ਹੈ ਕਿ ਉਹ ਗੁਰਮਤਿ ਫ਼ਲਸਫ਼ੇ ਅਨੁਸਾਰ ਜੀਵਨ ਬਤੀਤ ਕਰੇ ਅਤੇ ਸਿੱਖੀ ਦੀ ਚੜ੍ਹਦੀ ਕਲਾ ਲਈ ਯਤਨਸ਼ੀਲ ਰਹੇ। ਉਨ੍ਹਾਂ ਕਿਹਾ ਕਿ ਸਿੱਖ ਕੌਮ ਅੰਦਰ ਸ਼ਹਾਦਤਾਂ ਦਾ ਵੱਡਾ ਮਹੱਤਵ ਹੈ ਜਿਸ ਦੀ ਪ੍ਰੇਰਣਾ ਗੁਰੂ ਸਾਹਿਬਾਨ ਵੱਲੋਂ ਪਾਏ ਪੂਰਣਿਆਂ ਤੋਂ ਮਿਲਦੀ ਹੈ। ਉਨ੍ਹਾਂ ਕਿਹਾ ਕਿ ਭਾਈ ਅਵਤਾਰ ਸਿੰਘ ਅਤੇ ਭਾਈ ਹਰਦੀਪ ਸਿੰਘ ਨੂੰ ਸਮੂਹ ਸਿੱਖ ਜਥੇਬੰਦੀਆਂ ਵੱਲੋਂ ਰਲ ਕੇ ਯਾਦ ਕੀਤਾ ਗਿਆ ਹੈ ਅਤੇ ਇਹ ਕੌਮੀ ਫਰਜ਼ ਵੀ ਹੈ।

ਸਮਾਗਮ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਗੁਰਚਰਨ ਸਿੰਘ ਗਰੇਵਾਲ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਹਰਦੇਵ ਸਿੰਘ ਰੋਗਲਾ, ਸ. ਮਲਕੀਤ ਸਿੰਘ ਚੰਗਾਲ, ਸ਼੍ਰੋਮਣੀ ਕਮੇਟੀ ਸਕੱਤਰ ਸ. ਪ੍ਰਤਾਪ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸਾਬਕਾ ਮੈਂਬਰ ਪਾਰਲੀਮੈਂਟ ਸ. ਸਿਮਰਨਜੀਤ ਸਿੰਘ ਮਾਨ, ਸ. ਈਮਾਨ ਸਿੰਘ ਮਾਨ, ਪੰਥ ਪ੍ਰਸਿੱਧ ਢਾਡੀ ਗਿਆਨੀ ਤਰਸੇਮ ਸਿੰਘ ਮੋਰਾਂਵਾਲੀ, ਸ. ਜਸਕਰਨ ਸਿੰਘ ਕਾਹਨਸਿੰਘ ਵਾਲਾ, ਪ੍ਰੋ. ਬਲਜਿੰਦਰ ਸਿੰਘ, ਸ. ਨਰਾਇਣ ਸਿੰਘ ਚੌੜਾ, ਸ. ਹਰਪਾਲ ਸਿੰਘ ਬਲੇਰ, ਸ. ਬਲਦੇਵ ਸਿੰਘ ਸਿਰਸਾ, ਸ. ਅਮਰਬੀਰ ਸਿੰਘ ਢੋਟ, ਸ. ਇਕਬਾਲ ਸਿੰਘ ਸੰਧੂ, ਭਾਈ ਬਲਵੰਤ ਸਿੰਘ ਗੋਪਾਲਾ, ਮੈਨੇਜਰ ਸ. ਸਤਿੰਦਰ ਸਿੰਘ, ਸ. ਯੁਵਰਾਜ ਸਿੰਘ ਆਦਿ ਮੌਜੂਦ ਸਨ।

੧੫ ਜੂਨ

# ਛੇਵੇਂ ਪਾਤਸ਼ਾਹ ਵੱਲੋਂ ਪਹਿਲੀ ਜੰਗ ਫ਼ਤਹਿ ਕਰਨ ਦੀ ਯਾਦ 'ਚ ਸਜਾਇਆ ਨਗਰ ਕੀਰਤਨ

ਅੰਮ੍ਰਿਤਸਰ- ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੁਆਰਾ ਮੁਗਲ ਫ਼ੌਜਾਂ ਨਾਲ ਹੋਏ ਪਹਿਲੇ ਯੁੱਧ ਨੂੰ ਫ਼ਤਹਿ ਕਰਨ ਦੀ ਯਾਦ ਵਿਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਹੰਗ ਸਿੰਘ ਜਥੇਬੰਦੀਆਂ, ਸਭਾ ਸੁਸਾਇਟੀਆਂ ਅਤੇ ਸੰਗਤਾਂ ਦੇ ਸਹਿਯੋਗ ਨਾਲ ਗੁਰਦੁਆਰਾ ਸ਼ਹੀਦ ਗੰਜ ਬਾਬਾ ਦੀਪ ਸਿੰਘ ਜੀ ਤੋਂ ਗੁਰਦੁਆਰਾ ਕਿਲ੍ਹਾ ਸ੍ਰੀ ਲੋਹਗੜ੍ਹ ਸਾਹਿਬ ਤੱਕ ਵਿਸ਼ੇਸ਼ ਨਗਰ ਕੀਰਤਨ ਸਜਾਇਆ ਗਿਆ। ਨਗਰ ਕੀਰਤਨ ਦੀ ਆਰੰਭਤਾ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ

ਹਰਜਿੰਦਰ ਸਿੰਘ ਧਾਮੀ, ਦਲ ਪੰਥ ਬਾਬਾ ਬਿਧੀ ਚੰਦ ਸੰਪ੍ਰਦਾ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਹਾਜ਼ਰ ਸਨ।

ਨਗਰ ਕੀਰਤਨ ਦੀ ਆਰੰਭਤਾ ਸਮੇਂ ਅਰਦਾਸ ਉਪਰੰਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਾਵਨ ਸਰੂਪ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਪਾਲਕੀ ਸਾਹਿਬ ਵਿਚ ਸੁਸ਼ੋਭਿਤ ਕੀਤਾ ਅਤੇ ਚੌਰ ਸਾਹਿਬ ਦੀ ਸੇਵਾ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਨਿਭਾਈ। ਨਗਰ ਕੀਰਤਨ ਦੀ ਆਰੰਭਤਾ ਤੋਂ ਪਹਿਲਾਂ ਪੰਜ ਪਿਆਰੇ ਸਾਹਿਬਾਨ, ਨਿਸ਼ਾਨਚੀ ਸਿੰਘਾਂ ਅਤੇ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸਿਰੋਪਾਓ ਦਿੱਤੇ ਗਏ। ਨਗਰ ਕੀਰਤਨ ਵਿਚ ਨਿਹੰਗ ਸਿੰਘ ਘੋੜਿਆਂ ਸਮੇਤ ਸ਼ਾਮਲ ਹੋਏ, ਜੋ ਸੰਗਤਾਂ ਲਈ ਖਿੱਚ ਦਾ ਕੇਂਦਰ ਸਨ। ਨਗਰ ਕੀਰਤਨ ਦਾ ਰਸਤੇ ਵਿਚ ਵੱਖ-ਵੱਖ ਥਾਵਾਂ 'ਤੇ ਸੰਗਤ ਵੱਲੋਂ ਭਰਵਾਂ ਸਵਾਗਤ ਕੀਤਾ ਗਿਆ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਗੁਰੂ ਸਾਹਿਬਾਨ ਨੇ ਖਾਲਸੇ ਨੂੰ ਵੱਖਰੀ ਪਹਿਚਾਣ ਦਿੱਤੀ, ਜੋ ਹਮੇਸ਼ਾ ਹੀ ਸਰਬੱਤ ਦੇ ਭਲੇ ਲਈ ਤਤਪਰ ਰਹਿੰਦਾ ਹੈ। ਉਨ੍ਹਾਂ ਕਿਹਾ ਕਿ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਨੇ ਨਿਜ ਲਈ ਨਹੀਂ, ਸਗੋਂ ਜੁਲਮ ਦੇ ਖਿਲਾਫ਼ ਲੜਾਈ ਲੜੀ ਅਤੇ ਜਿੱਤ ਦਰਜ ਕੀਤੀ। ਉਨ੍ਹਾਂ ਸੰਗਤਾਂ ਨੂੰ ਸਿੱਖ ਇਤਿਹਾਸ ਤੋਂ ਪ੍ਰੇਰਣਾ ਲੈ ਕੇ ਜੀਵਨ ਬਤੀਤ ਕਰਨ ਦੀ ਅਪੀਲ ਕੀਤੀ।

ਇਸ ਮੌਕੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਗੁਰਦੁਆਰਾ ਸ਼ਹੀਦ ਗੰਜ ਸਾਹਿਬ ਦੇ ਮੈਨੇਜਰ ਸ. ਹਰਪ੍ਰੀਤ ਸਿੰਘ, ਬਾਬਾ ਦਰਸ਼ਨ ਸਿੰਘ ਕੁੱਲ੍ਹੀ ਵਾਲੇ, ਬਾਬਾ ਤਰਸੇਮ ਸਿੰਘ, ਸ. ਅਮਰਬੀਰ ਸਿੰਘ ਢੋਟ, ਮੀਤ ਮੈਨੇਜਰ ਸ. ਜਸਬੀਰ ਸਿੰਘ, ਭਾਈ ਬਲਵਿੰਦਰ ਸਿੰਘ, ਭਾਈ ਕੁਲਦੀਪ ਸਿੰਘ ਪੰਡੋਰੀ ਸਮੇਤ ਵੱਡੀ ਗਿਣਤੀ ਵਿਚ ਸੰਗਤਾਂ ਹਾਜ਼ਰ ਸਨ। ੧੫ ਜੂਨ

# ਅੰਮ੍ਰਿਤਸਰ ਦੇ ਪੁਲਿਸ ਕਮਿਸ਼ਨਰ ਨੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨਾਲ ਕੀਤੀ ਮੁਲਾਕਾਤ

ਅੰਮ੍ਰਿਤਸਰ- ਅੰਮ੍ਰਿਤਸਰ ਦੇ ਪੁਲਿਸ ਕਮਿਸ਼ਨਰ ਸ. ਰਣਜੀਤ ਸਿੰਘ ਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨਾਲ ਮੁਲਾਕਾਤ ਕੀਤੀ। ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਪੁੱਜੇ ਪੁਲਿਸ ਕਮਿਸ਼ਨਰ ਨੇ ਐਡਵੋਕੇਟ ਧਾਮੀ ਨਾਲ ਬੈਠਕ ਸਮੇਂ ਸ਼ਹਿਰ ਦੇ ਸਿੱਖ ਸਰੋਕਾਰਾਂ ਅਤੇ ਸ੍ਰੀ ਦਰਬਾਰ ਸਾਹਿਬ ਵਿਖੇ ਪੁੱਜਦੇ ਸ਼ਰਧਾਲੂਆਂ ਨਾਲ ਜੁੜੇ ਮਾਮਲਿਆਂ ਸਬੰਧੀ ਵਿਚਾਰ ਚਰਚਾ ਕੀਤੀ। ਇਸ ਮੌਕੇ ਐਡਵੋਕੇਟ ਧਾਮੀ ਨੇ ਆਸ ਪ੍ਰਗਟਾਈ ਕਿ ਪੁਲਿਸ ਕਮਿਸ਼ਨਰ ਵਜੋਂ ਸ. ਰਣਜੀਤ ਸਿੰਘ ਸੇਵਾ ਭਾਵਨਾ ਨਾਲ ਕਾਰਜ ਕਰਨਗੇ।

ਪੁਲਿਸ ਕਮਿਸ਼ਨਰ ਸ. ਰਣਜੀਤ ਸਿੰਘ ਨੇ ਕਿਹਾ ਕਿ ਗੁਰੂ ਨਗਰੀ ਦੀ ਸੇਵਾ ਕਰਨ ਦਾ ਮੌਕਾ ਮਿਲਣਾ ਉਨ੍ਹਾਂ ਦੇ ਸੇਵਾ ਕਾਲ ਵਿੱਚ ਵਿਸ਼ੇਸ਼ ਅਹਿਮੀਅਤ ਵਾਲਾ ਹੈ ਅਤੇ ਉਹ ਵਿਸ਼ੇਸ਼ ਤੌਰ 'ਤੇ ਇੱਥੋਂ ਦੀ ਇਤਿਹਾਸਕ ਮਹੱਤਤਾ ਦੇ ਮੱਦੇਨਜ਼ਰ ਸੇਵਾਵਾਂ ਦੇਣ ਲਈ ਯਤਨਸ਼ੀਲ ਰਹਿਣਗੇ।

ਇਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੁਲਿਸ ਕਮਿਸ਼ਨਰ ਸ. ਰਣਜੀਤ ਸਿੰਘ ਨੂੰ ਸ੍ਰੀ ਦਰਬਾਰ ਸਾਹਿਬ ਦਾ ਸੁਨਹਿਰੀ ਮਾਡਲ ਅਤੇ ਲੋਈ ਦੇ ਕੇ ਸਨਮਾਨਿਤ ਕੀਤਾ। ਇਸ ਸਮੇਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਿਜੈ ਸਿੰਘ, ਸ੍ਰੀ ਦਰਬਾਰ

ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ, ਸ. ਹਰਭਜਨ ਸਿੰਘ ਵਕਤਾ ਆਦਿ ਮੌਜੂਦ ਸਨ। ੧੫ ਜੂਨ

# ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ 'ਚ ਹੋਈ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਹੇਠ ਹੋਈ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ 'ਚ ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਤਾਗੱਦੀ ਤੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ-ਜੋਤਿ ਦਿਵਸ ਦੀ ੪੫੦ ਸਾਲਾ ਸ਼ਤਾਬਦੀ ਦੇ ਸਮਾਗਮਾਂ ਦੀ ਰੂਪ ਰੇਖਾ ਉਲੀਕਣ ਦੇ ਨਾਲ-ਨਾਲ ਧਰਮ ਪ੍ਰਚਾਰ ਲਹਿਰ ਨੂੰ ਹੋਰ ਤੇਜ਼ ਕਰਨ ਸਬੰਧੀ ਵਿਚਾਰਾਂ ਕੀਤੀਆਂ ਗਈਆਂ। ਇਸ ਮੌਕੇ ੪੫੦ ਸਾਲਾ ਸ਼ਤਾਬਦੀਆਂ ਸਬੰਧੀ ਲੋਗੋ ਅਤੇ ਹੋਰ ਸਮੱਗਰੀ ਵੀ ਜਾਰੀ ਕੀਤੀ ਗਈ। ਇਕੱਤਰਤਾ ਮਗਰੋਂ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਸਤੰਬਰ ਮਹੀਨੇ ਦੋ ਸ਼ਤਾਬਦੀਆਂ ਵੱਡੇ ਪੱਧਰ 'ਤੇ ਮਨਾਈਆਂ ਜਾਣੀਆਂ ਹਨ, ਜਿਸ ਦੀਆਂ ਤਿਆਰੀ ਲਗਪਗ ਮੁਕੰਮਲ ਹੋ ਗਈਆਂ ਹਨ। ਉਨ੍ਹਾਂ ਕਿਹਾ ਕਿ ਇਨ੍ਹਾਂ ਸ਼ਤਾਬਦੀਆਂ ਨੂੰ ਸਮਰਪਿਤ ਧਰਮ ਪ੍ਰਚਾਰ ਲਹਿਰ ਨੂੰ ਹੋਰ ਤੇਜ ਕੀਤਾ ਜਾ ਰਿਹਾ ਹੈ। ਧਰਮ ਪ੍ਰਚਾਰ ਕਮੇਟੀ ਦੇ ਪ੍ਰਚਾਰਕ ਜਥਿਆਂ ਵੱਲੋਂ ਪਿੰਡ-ਪਿੰਡ ਤੱਕ ਪਹੁੰਚ ਕਰਕੇ ਗੁਰਮਤਿ ਕੈਂਪ ਲਗਾਏ ਜਾ ਰਹੇ ਹਨ ਅਤੇ ਸੰਗਤਾਂ ਨੂੰ ਇਤਿਹਾਸ ਨਾਲ ਜੋੜਿਆ ਜਾ ਰਿਹਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਆਉਣ ਵਾਲੇ ਦਿਨਾਂ ਵਿਚ ਸ਼੍ਰੋਮਣੀ ਕਮੇਟੀ ਮੈਂਬਰ ਸਾਹਿਬਾਨ ਦੇ ਸਹਿਯੋਗ ਨਾਲ ਹਲਕਾ ਪੱਧਰ 'ਤੇ ਗੁਰਮਤਿ ਸਮਾਗਮ ਅਤੇ ਅੰਮ੍ਰਿਤ ਸੰਚਾਰ ਸਮਾਗਮ ਕਰਵਾਏ ਜਾਣਗੇ।

ਇਕੱਤਰਤਾ 'ਚ ਲਏ ਇਕ ਹੋਰ ਫੈਸਲੇ ਬਾਰੇ ਗੱਲ ਕਰਦਿਆਂ ਐਡਵੋਕੇਟ ਧਾਮੀ ਨੇ ਦੱਸਿਆ ਕਿ ਧਰਮ ਪ੍ਰਚਾਰ ਕਮੇਟੀ ਵੱਲੋਂ ਅੰਮ੍ਰਿਤਧਾਰੀ ਸਿੱਖ ਬੱਚੀਆਂ ਨੂੰ ਮੁਫ਼ਤ ਵਿਦਿਆ ਦੇਣ ਦਾ ਉਪਰਾਲਾ ਕੀਤਾ ਗਿਆ ਹੈ, ਜਿਸ ਤਹਿਤ ਮਾਤਾ ਸਾਹਿਬ ਕੌਰ ਗਰਲਜ਼ ਕਾਲਜ ਤਲਵੰਡੀ ਸਾਬੋ ਅਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਵਰਲਡ ਯੂਨੀਵਰਸਿਟੀ ਫ਼ਤਹਿਗੜ੍ਹ ਸਾਹਿਬ ਵਿਖੇ ਗੁਰਸਿੱਖ ਬੱਚੀਆਂ ਨੂੰ ਪੜ੍ਹਾਈ ਕਰਵਾਈ ਜਾ ਰਹੀ ਹੈ। ਇਸ ਤਹਿਤ ਸ੍ਰੀ ਗੁਰੂ ਗ੍ਰੰਥ ਸਾਹਿਬ ਵਰਲਡ ਯੂਨੀਵਰਸਿਟੀ ਵਿਚ ੧੦੦ ਬੱਚੀਆਂ ਸਿੱਖਿਆ ਪ੍ਰਾਪਤ ਕਰ ਰਹੀਆਂ ਹਨ, ਜਿਸ ਦਾ ਵਿਸਥਾਰ ਕਰਦੇ ਇਹ ਸੀਟਾਂ ੧੫੦ ਕਰਨ ਨੂੰ ਪ੍ਰਵਾਨਗੀ ਦਿੱਤੀ ਗਈ ਹੈ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਦੱਸਿਆ ਕਿ ਬੀਤੇ ਦਿਨੀਂ ਉੱਤਰ ਪ੍ਰਦੇਸ਼ ਦੇ ਜ਼ਿਲ੍ਹਾ ਪੀਲੀਭੀਤ ਵਿਖੇ ਗ੍ਰੰਥੀ ਸਿੰਘ ਦੀ ਬੇਟੀ ਨਾਲ ਵਾਪਰੀ ਘਟਨਾ ਦੇ ਮਾਮਲੇ ਵਿਚ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ਾਂ ਅਨੁਸਾਰ ਸ਼੍ਰੋਮਣੀ ਕਮੇਟੀ ਵੱਲੋਂ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਅਤੇ ਸ. ਤੇਜਿੰਦਰਪਾਲ ਸਿੰਘ ਲਾਡਵਾ ਨੂੰ ਭੇਜਿਆ ਗਿਆ ਸੀ, ਜਿਨ੍ਹਾਂ ਨੇ ਪੀੜਤ ਪਰਿਵਾਰ ਨਾਲ ਮੁਲਾਕਾਤ ਕਰਕੇ ਸ਼੍ਰੋਮਣੀ ਕਮੇਟੀ ਵੱਲੋਂ ਹਰ ਮੱਦਦ ਦਾ ਭਰੋਸਾ ਦਿਵਾਇਆ। ਸ਼੍ਰੋਮਣੀ ਕਮੇਟੀ ਦੇ ਇਸ ਵਫ਼ਦ ਨੇ ਪ੍ਰਸ਼ਾਸਨ ਨਾਲ ਵੀ ਸੰਪਰਕ ਕਰਕੇ ਦੋਸ਼ੀਆਂ ਖਿਲਾਫ਼ ਬਣਦੀ ਕਾਰਵਾਈ ਦੀ ਮੰਗ ਕੀਤੀ। ਉਨ੍ਹਾਂ ਕਿਹਾ ਕਿ ਅਫ਼ਸੋਸ ਹੈ ਕਿ ਇਸ ਮੰਦਭਾਗੀ ਘਟਨਾ ਦੇ ਦੋਸ਼ੀਆਂ ਵਿੱਚੋਂ ਦੋ ਵਿਅਕਤੀ ਸਤਾਧਾਰੀ ਪਾਰਟੀ ਨਾਲ ਸਬੰਧ ਰੱਖਦੇ ਹਨ, ਜਿਨ੍ਹਾਂ ਨੂੰ ਪ੍ਰਸ਼ਾਸਨ ਵੱਲੋਂ ਗ੍ਰਿਫ਼ਤਾਰ ਨਹੀਂ ਕੀਤਾ ਜਾ ਰਿਹਾ। ਉਨ੍ਹਾਂ ਸਰਕਾਰ ਤੋਂ ਮੰਗ ਕੀਤੀ ਕਿ ਇਸ ਘਟਨਾ ਦੇ ਸਾਰੇ ਦੋਸ਼ੀ ਤੁਰੰਤ ਗ੍ਰਿਫ਼ਤਾਰ ਕੀਤੇ ਜਾਣ ਅਤੇ ਪੀੜਤ ਪਰਿਵਾਰ ਨੂੰ

ਇਨਸਾਫ਼ ਦਵਾਇਆ ਜਾਵੇ। ਇਕੱਤਰਤਾ 'ਚ ਧਰਮ ਪ੍ਰਚਾਰ ਕਮੇਟੀ ਨਾਲ ਸਬੰਧਤ ਹੋਰ ਮਾਮਲਿਆਂ ਨੂੰ ਪ੍ਰਵਾਨਗੀ ਦਿੱਤੀ ਗਈ।

ਇਕੱਤਰਤਾ ਮੌਕੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੋਂ ਇਲਾਵਾ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜੈਬ ਸਿੰਘ ਅਭਿਆਸੀ, ਭਾਈ ਪ੍ਰਿਤਪਾਲ ਸਿੰਘ, ਸ. ਸੁਖਵਰਸ਼ ਸਿੰਘ ਪੰਨੂ, ਸ. ਮਨਜੀਤ ਸਿੰਘ ਬੱਪੀਆਣਾ, ਸ. ਅਵਤਾਰ ਸਿੰਘ ਵਣਵਾਲਾ, ਸ. ਰਾਮਪਾਲ ਸਿੰਘ ਬਹਿਣੀਵਾਲ, ਸ਼੍ਰੋਮਣੀ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਸ਼ੇਰ ਸਿੰਘ ਮੰਡਵਾਲਾ, ਓਐੱਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਵਧੀਕ ਸਕੱਤਰ ਸ. ਬਿਜੈ ਸਿੰਘ, ਮੀਤ ਸਕੱਤਰ ਸ. ਹਰਭਜਨ ਸਿੰਘ ਵਕਤਾ, ਸ. ਸੁਖਬੀਰ ਸਿੰਘ ਆਦਿ ਹਾਜ਼ਰ ਸਨ। ੧੮ ਜੂਨ

# ਸ੍ਰੀ ਦਰਬਾਰ ਸਾਹਿਬ ਵਿਖੇ ਆਨਲਾਈਨ ਕਮਰਾ ਰਾਖਵਾਂ ਕਰਨ ਸਮੇਂ ਸੰਗਤਾਂ ਸ਼੍ਰੋਮਣੀ ਕਮੇਟੀ ਦੀ ਅਧਿਕਾਰਤ ਵੈੱਬਸਾਈਟ ਦੀ ਹੀ ਵਰਤੋਂ ਕਰਨ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਦਰਸ਼ਨ ਕਰਨ ਆਉਣ ਵਾਲੀਆਂ ਸੰਗਤਾਂ ਆਨਲਾਈਨ ਕਮਰਾ ਰਾਖਵਾਂ ਕਰਨ ਸਮੇਂ ਕੇਵਲ ਸ਼੍ਰੋਮਣੀ ਕਮੇਟੀ ਦੀ ਅਧਿਕਾਰਤ ਵੈੱਬਸਾਈਟ ਾਾ.ਸਗਪਚਸਓਰਗਿੰ.ਚੋਮ ਦੀ ਹੀ ਵਰਤੋਂ ਕਰਨ ਅਤੇ ਕਮਰੇ ਦੀ ਭੇਟਾ ਜਮ੍ਹਾ ਕਰਵਾਉਣ ਸਮੇਂ ਸਰਾਵਾਂ ਦੇ ਮੈਨੇਜਰ ਨਾਲ ਮੋਬਾਇਲ ਨੰਬਰ ੯੮੧੪੯-੪੯੬੮੯ 'ਤੇ ਸੰਪਰਕ ਕਰਕੇ ਪੁਸ਼ਟੀ ਕੀਤੀ ਜਾਵੇ। ਇਸ ਸਬੰਧੀ ਸੰਗਤ ਨੂੰ ਅਪੀਲ ਕਰਦਿਆਂ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਨੇ ਕਿਹਾ ਕਿ ਪਿਛਲੇ ਦਿਨਾਂ ਤੋਂ ਸ੍ਰੀ ਦਰਬਾਰ ਸਾਹਿਬ ਨਾਲ ਸੰਬੰਧਿਤ ਸਰਾਵਾਂ ਵਿੱਚ ਆਨਲਾਈਨ ਕਮਰਾ ਰਾਖਵਾਂ ਕਰਨ ਲਈ ਇਕ ਜਾਅਲੀ ਵੈੱਬਸਾਈਟ ਬਣਾ ਕੇ ਸ਼ਰਧਾਲੂਆਂ ਨਾਲ ਠੱਗੀ ਮਾਰਨ ਦਾ ਮਾਮਲਾ ਸਾਹਮਣੇ ਆਇਆ ਸੀ। ਸ਼੍ਰੋਮਣੀ ਕਮੇਟੀ ਵੱਲੋਂ ਇਸ ਸਬੰਧ ਵਿੱਚ ਪੁਲੀਸ ਕੋਲ ਸ਼ਿਕਾਇਤ ਵੀ ਦਰਜ ਕਰਵਾਈ ਗਈ ਸੀ ਅਤੇ ਠੱਗੀ ਮਾਰਨ ਵਾਲਿਆਂ ਦਾ ਬੈਂਕ ਖਾਤਾ ਵੀ ਸੀਲ ਕਰਵਾਇਆ ਗਿਆ ਸੀ।

ਉਨ੍ਹਾਂ ਦੱਸਿਆ ਕਿ ਠੱਗੀ ਮਾਰਨ ਵਾਲੇ ਵਿਅਕਤੀਆਂ ਵੱਲੋਂ ਸਾਰਾਗੜ੍ਹੀ ਸਰਾਂ ਦੇ ਨਾਂ 'ਤੇ ਜਾਅਲੀ ਵੈੱਬਸਾਈਟ ਜਾਂ ਪੋਰਟਲ ਬਣਾਇਆ ਹੋਇਆ ਹੈ, ਜਿਸ 'ਤੇ ਸਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਤਸਵੀਰ ਲੱਗੀ ਹੋਈ ਹੈ, ਜਿਸ ਕਰਕੇ ਸ਼ਰਧਾਲੂ ਸਰਾਂ ਦੀ ਬੁਕਿੰਗ ਦੇ ਨਾਂ 'ਤੇ ਝਾਂਸੇ ਹੇਠ ਆ ਜਾਂਦੇ ਹਨ।

ਸ. ਧੰਗੇੜਾ ਨੇ ਸੰਗਤ ਨੂੰ ਅਪੀਲ ਕੀਤੀ ਕਿ ਉਹ ਅਜਿਹੀਆਂ ਨਕਲੀ ਵੈੱਬਸਾਈਟਾਂ ਅਤੇ ਠੱਗਾਂ ਤੋਂ ਸੁਚੇਤ ਰਹਿਣ ਅਤੇ ਆਨਲਾਈਨ ਕਮਰਾ ਰਾਖਵਾਂ ਕਰਵਾਉਣ ਸਮੇਂ ਭੇਟਾ ਜਮ੍ਹਾਂ ਕਰਵਾਉਣ ਤੋਂ ਪਹਿਲਾਂ ਸਰਾਵਾਂ ਦੇ ਮੈਨੇਜਰ ਨਾਲ ਫੋਨ ਤੇ ਗੱਲਬਾਤ ਕਰਕੇ ਪੁਸ਼ਟੀ ਜਰੂਰ ਕਰਨ ਤਾਂ ਜੋ ਸੰਗਤ ਨੂੰ ਕਿਸੇ ਕਿਸਮ ਦੀ ਪ੍ਰੇਸ਼ਾਨੀ ਦਾ ਸਾਹਮਣਾ ਨਾ ਕਰਨਾ ਪਵੇ। ੧੯ ਜੂਨ

# ਭਾਈ ਅੰਮ੍ਰਿਤਪਾਲ ਸਿੰਘ 'ਤੇ ਐਨਐਸਏ ਵਧਾਉਣ ਦੀ ਐਡਵੋਕੇਟ ਧਾਮੀ ਨੇ ਕੀਤੀ ਸਖ਼ਤ ਨਿੰਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅਸਾਮ ਦੀ ਡਿਬਰੂਗੜ੍ਹ ਜੇਲ੍ਹ ਵਿਚ ਨਜ਼ਰਬੰਦ ਖਡੂਰ ਸਾਹਿਬ ਤੋਂ ਸਾਂਸਦ ਚੁਣੇ ਗਏ ਭਾਈ ਅੰਮ੍ਰਿਤਪਾਲ ਸਿੰਘ ਅਤੇ ਹੋਰ ਸਿੰਘਾਂ 'ਤੇ ਲਗਾਈ ਗਈ ਐਨਐਸਏ ਵਿੱਚ ਇੱਕ ਸਾਲ ਦਾ ਹੋਰ ਵਾਧਾ ਕਰਨ ਦੀ

ਸਖ਼ਤ ਸ਼ਬਦਾਂ ਵਿੱਚ ਨਿੰਦਾ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਹਾਲ ਹੀ ਵਿੱਚ ਲੋਕ ਸਭਾ ਚੋਣਾਂ ਤੋਂ ਬਾਅਦ ਭਾਈ ਅੰਮ੍ਰਿਤਪਾਲ ਸਿੰਘ ਨੂੰ ਪੰਜਾਬ ਦੇ ਲੋਕਾਂ ਨੇ ਵੱਡੀ ਗਿਣਤੀ ਵਿੱਚ ਵੋਟਾਂ ਪਾ ਕੇ ਖਡੂਰ ਸਾਹਿਬ ਸੰਸਦੀ ਹਲਕੇ ਤੋਂ ਸੰਸਦ ਮੈਂਬਰ ਚੁਣਿਆ ਹੈ। ਲੇਕਿਨ ਪੰਜਾਬ ਦੀ ਆਮ ਆਦਮੀ ਪਾਰਟੀ ਦੀ ਅਗਵਾਈ ਵਾਲੀ ਸੂਬਾ ਸਰਕਾਰ ਅਤੇ ਭਾਰਤੀ ਜਨਤਾ ਪਾਰਟੀ ਦੀ ਅਗਵਾਈ ਵਾਲੀ ਕੇਂਦਰ ਸਰਕਾਰ ਨੇ ਪੰਜਾਬ ਦੇ ਲੋਕਾਂ ਦੀਆਂ ਭਾਵਨਾਵਾਂ ਦਾ ਨਿਰਾਦਰ ਕਰਦਿਆਂ ਭਾਈ ਅੰਮ੍ਰਿਤਪਾਲ ਸਿੰਘ ਉੱਤੇ ਐਨਐਸਏ ਵਧਾਉਣ ਦੀ ਇਹ ਅਤਿ ਨਿੰਦਣਯੋਗ ਕਾਰਵਾਈ ਕੀਤੀ ਹੈ, ਜੋ ਮਨੁੱਖੀ ਅਧਿਕਾਰਾਂ ਦੇ ਮੱਦੇਨਜ਼ਰ ਉਚਿਤ ਨਹੀਂ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਨ੍ਹਾਂ ਨੌਜੁਆਨਾਂ ਵੱਲੋਂ ਕੋਈ ਅਜਿਹਾ ਗੁਨਾਹ ਨਹੀਂ ਕੀਤਾ ਗਿਆ ਕਿ ਇਨ੍ਹਾਂ ਨੂੰ ਦੇਸ਼ ਵਿਰੋਧੀ ਗਰਦਾਨ ਕੇ ਸੂਬੇ ਤੋਂ ਬਾਹਰ ਹਜ਼ਾਰਾਂ ਕਿਲੋਮੀਟਰ ਦੂਰ ਜੇਲ੍ਹਾਂ ਵਿਚ ਬੰਦ ਰੱਖਿਆ ਜਾਵੇ। ਐਡਵੋਕੇਟ ਧਾਮੀ ਨੇ ਪੰਜਾਬ ਅਤੇ ਕੇਂਦਰ ਸਰਕਾਰ ਨੂੰ ਕਿਹਾ ਕਿ ਡਿਬਰੂਗੜ੍ਹ ਜੇਲ੍ਹ ਵਿਚ ਨਜ਼ਰਬੰਦ ਨੌਜੁਆਨਾਂ 'ਤੇ ਲਗਾਈ ਗਈ ਐਨਐਸਏ ਖ਼ਤਮ ਕੀਤੀ ਜਾਵੇ ਅਤੇ ਉਨ੍ਹਾਂ ਨੂੰ ਰਿਹਾਅ ਕੀਤਾ ਜਾਵੇ।੨੦ ਜੂਨ

## ਸ਼੍ਰੋਮਣੀ ਕਮੇਟੀ ਦਫ਼ਤਰ ਤੋਂ ਜੈਕਾਰਿਆਂ ਦੀ ਗੂੰਜ 'ਚ ਸਿੱਖ ਸ਼ਰਧਾਲੂਆਂ ਜਥਾ ਪਾਕਿਸਤਾਨ ਲਈ ਰਵਾਨਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਮਹਾਰਾਜਾ ਰਣਜੀਤ ਸਿੰਘ ਦੀ ਬਰਸੀ ਮੌਕੇ ਪਾਕਿਸਤਾਨ ਵਿਖੇ ਹੋ ਰਹੇ ਸਮਾਗਮਾਂ 'ਚ ਸ਼ਮੂਲੀਅਤ ਕਰਨ ਲਈ ਅੱਜ ਸਿੱਖ ਸ਼ਰਧਾਲੂਆਂ ਦਾ ਜਥਾ ਖ਼ਾਲਸਾਈ ਜੈਕਾਰਿਆਂ ਦੀ ਗੂੰਜ 'ਚ ਰਵਾਨਾ ਹੋਇਆ। ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਤੋਂ ਜਥੇ ਦੀ ਰਵਾਨਗੀ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਤੇ ਸ. ਬਲਵਿੰਦਰ ਸਿੰਘ ਕਾਹਲਵਾਂ ਸਮੇਤ ਹੋਰ ਅਧਿਕਾਰੀਆਂ ਨੇ ਜਥੇ ਦੇ ਲੀਡਰ ਸ. ਖੁਸ਼ਵਿੰਦਰ ਸਿੰਘ ਭਾਟੀਆ, ਡਿਪਟੀ ਲੀਡਰ ਸ. ਗੁਰਮੀਤ ਸਿੰਘ ਬੂਹ, ਬੀਬੀ ਹਰਜਿੰਦਰ ਕੌਰ ਤੇ ਮੀਤ ਸਕੱਤਰ ਸ. ਗੁਰਚਰਨ ਸਿੰਘ ਕੋਹਾਲਾ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦਿੱਤੇ।

ਇਸ ਮੌਕੇ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਮਹਾਰਾਜਾ ਰਣਜੀਤ ਸਿੰਘ ਦੀ ਬਰਸੀ ਮੌਕੇ ਹਰ ਸਾਲ ਸਿੱਖ ਸ਼ਰਧਾਲੂਆਂ ਦਾ ਜਥਾ ਪਾਕਿਸਤਾਨ ਦੇ ਗੁਰਧਾਮਾਂ ਦੇ ਦਰਸ਼ਨਾਂ ਲਈ ਭੇਜਿਆ ਜਾਂਦਾ ਹੈ। ਇਸ ਵਾਰ ਸ਼੍ਰੋਮਣੀ ਕਮੇਟੀ ਨੇ ੩੪੦ ਸ਼ਰਧਾਲੂਆਂ ਦੇ ਪਾਸਪੋਰਟ ਪਾਕਿਸਤਾਨ ਦੂਤਾਵਾਸ ਨੂੰ ਵੀਜ਼ੇ ਲਈ ਭੇਜੇ ਸਨ, ਜਿਨ੍ਹਾਂ ਵਿੱਚੋਂ ੩੧੭ ਸ਼ਰਧਾਲੂਆਂ ਨੂੰ ਵੀਜ਼ੇ ਪ੍ਰਾਪਤ ਹੋਏ ਹਨ। ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਸਿੱਖ ਸੰਗਤ ਅੰਦਰ ਪਾਕਿਸਤਾਨ ਸਥਿਤ ਗੁਰਦੁਆਰਾ ਸਾਹਿਬਾਨ ਦੇ ਦਰਸ਼ਨਾਂ ਲਈ ਵੱਡੀ ਤਾਂਘ ਹੈ, ਜਿਸ ਲਈ ਸਰਕਾਰਾਂ ਨੂੰ ਖੁੱਲਦਿਲੀ ਨਾਲ ਵੀਜ਼ੇ ਦੇਣੇ ਚਾਹੀਦੇ ਹਨ ਤਾਂ ਜੋ ਸੰਗਤਾਂ ਆਪਣੇ ਗੁਰਧਾਮਾਂ ਦੇ ਦਰਸ਼ਨ ਕਰ ਸਕਣ।

ਇਸੇ ਦੌਰਾਨ ਜਥੇ ਦੇ ਆਗੂ ਅੰਤ੍ਰਿੰਗ ਮੈਂਬਰ ਸ. ਖੁਸ਼ਵਿੰਦਰ ਸਿੰਘ ਭਾਟੀਆ ਨੇ ਕਿਹਾ ਕਿ ਗੁਰੂ ਬਖ਼ਸ਼ਿਸ਼ ਸਦਕਾ ਉਨ੍ਹਾਂ ਨੂੰ ਜਥੇ ਦੀ ਅਗਵਾਈ ਕਰਨ ਦਾ ਸੁਭਾਗ ਪ੍ਰਾਪਤ ਹੋਇਆ ਹੈ। ਮਹਾਰਾਜਾ ਰਣਜੀਤ ਸਿੰਘ ਦੀ ਬਰਸੀ ਦੇ ਸਮਾਗਮਾਂ ਵਿਚ ਸ਼ਾਮਲ ਹੋਣ ਤੋਂ ਪਹਿਲਾਂ ਜਥੇ 'ਚ ਸ਼ਾਮਲ ਸ਼ਰਧਾਲੂ ਪਹਿਲੇ ਪਾਤਸ਼ਾਹ ਜੀ ਦੀ ਪ੍ਰਕਾਸ਼ ਅਸਥਾਨ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਸਮੇਤ ਗੁਰਦੁਆਰਾ ਸੱਚਾ ਸੌਦਾ ਸਾਹਿਬ ਮੰਡੀ ਚੂਹੜਕਾਣਾ ਸ਼ੇਖ਼ੂਪੁਰਾ, ਗੁਰਦੁਆਰਾ ਸ੍ਰੀ ਪੰਜਾ ਸਾਹਿਬ, ਗੁਰਦੁਆਰਾ ਡੇਹਰਾ ਸਾਹਿਬ ਲਾਹੌਰ ਆਦਿ ਗੁਰ-ਅਸਥਾਨਾਂ ਦੇ ਦਰਸ਼ਨ ਦੀਦਾਰੇ ਕਰਨਗੇ। ਮਹਾਰਾਜਾ ਰਣਜੀਤ ਸਿੰਘ ਦੇ ਬਰਸੀ ਸਮਾਗਮਾਂ ਵਿਚ

ਸ਼ਮੂਲੀਅਤ ਕਰਨ ਉਪਰੰਤ ਜਥੇ ਦੀ ਵਾਪਸੀ ੩੦ ਜੂਨ ਨੂੰ ਹੋਵੇਗੀ।

ਜਥੇ ਦੀ ਰਵਾਨਗੀ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਤੋਂ ਇਲਾਵਾ ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਵਧੀਕ ਸਕੱਤਰ ਸ. ਬਿਜੈ ਸਿੰਘ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਸ. ਜਸਵਿੰਦਰ ਸਿੰਘ ਜੱਸੀ, ਪ੍ਰੋ. ਸੁਖਦੇਵ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਗੁਰਨਾਮ ਸਿੰਘ, ਸ. ਮਨਜੀਤ ਸਿੰਘ ਤਲਵੰਡੀ, ਸ. ਹਰਭਜਨ ਸਿੰਘ ਵਕਤਾ, ਸ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਯਾਤਰਾ ਵਿਭਾਗ ਦੇ ਇੰਚਾਰਜ ਸ. ਪਲਵਿੰਦਰ ਸਿੰਘ, ਸ. ਮਲਕੀਤ ਸਿੰਘ ਬਹਿੜਵਾਲ, ਮੀਤ ਮੈਨੇਜਰ ਸ. ਗੁਰਤਿੰਦਰਪਾਲ ਸਿੰਘ ਸਮੇਤ ਹੋਰ ਮੌਜੂਦ ਸਨ। ੨੧ ਜੂਨ

# ਗੁਰਦੁਆਰਾ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਭਗਤ ਕਬੀਰ ਜੀ ਦੇ ਜਨਮ ਦਿਹਾੜੇ ਸਬੰਧੀ ਸਮਾਗਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਭਗਤ ਕਬੀਰ ਜੀ ਦਾ ਜਨਮ ਦਿਹਾੜਾ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ। ਇਸ ਸਬੰਧੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਤੋਂ ਬਾਅਦ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਬਲਦੇਵ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਅਰਦਾਸ ਭਾਈ ਗੁਰਚਰਨ ਸਿੰਘ ਨੇ ਕੀਤੀ। ਸੰਗਤ ਨੂੰ ਪਾਵਨ ਹੁਕਮਨਾਮਾ ਕਥਾਵਾਚਕ ਭਾਈ ਵਿਸ਼ਾਲ ਸਿੰਘ ਨੇ ਸਰਵਣ ਕਰਵਾਇਆ।

ਇਸ ਮੌਕੇ ਉਨ੍ਹਾਂ ਸੰਗਤਾਂ ਨਾਲ ਭਗਤ ਕਬੀਰ ਜੀ ਦੇ ਜੀਵਨ ਇਤਿਹਾਸ ਬਾਰੇ ਵਿਚਾਰ ਸਾਂਝੇ ਕੀਤੇ। ਉਨ੍ਹਾਂ ਸੰਗਤ ਨੂੰ ਭਗਤ ਕਬੀਰ ਜੀ ਵੱਲੋਂ ਸਮਾਜਿਕ ਕੁਰੀਤੀਆਂ ਦਾ ਵਿਰੋਧ ਕਰਦਿਆਂ ਅਕਾਲ ਪੁਰਖ ਦੀ ਭਗਤੀ ਕਰਨ ਦੇ ਦਿਖਾਏ ਰਾਹ 'ਤੇ ਚੱਲਣ ਦੀ ਅਪੀਲ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਭਗਤ ਕਬੀਰ ਜੀ ਦੇ ਜਨਮ ਦਿਹਾੜੇ ਦੀ ਸੰਗਤਾਂ ਨੂੰ ਵਧਾਈ ਦਿੰਦਿਆਂ ਭਗਤ ਜੀ ਦੇ ਜੀਵਨ ਇਤਿਹਾਸ ਤੋਂ ਪ੍ਰੇਰਨਾ ਲੈਣ ਦੀ ਅਪੀਲ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਅਮਰੀਕ ਸਿੰਘ ਵਿਛੋਆ, ਸ. ਗੁਰਨਾਮ ਸਿੰਘ ਜੱਸਲ, ਬਾਬਾ ਟੇਕ ਸਿੰਘ ਧੰਨੋਲਾ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ ਹਰਭਜਨ ਸਿੰਘ ਵਕਤਾ, ਸਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਇੰਚਾਰਜ ਸ. ਮੇਜਰ ਸਿੰਘ, ਮੈਨੇਜਰ ਸ. ਸਤਨਾਮ ਸਿੰਘ ਰਿਆੜ, ਸ. ਨਰਿੰਦਰ ਸਿੰਘ, ਸ. ਜਗਤਾਰ ਸਿੰਘ, ਸ. ਗੁਰਤਿੰਦਰਪਾਲ ਸਿੰਘ ਆਦਿ ਹਾਜ਼ਰ ਸਨ।੨੨ ਜੂਨ

# ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੇ ਪ੍ਰਕਾਸ਼ ਪੁਰਬ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਗੁਰਮਤਿ ਸਮਾਗਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਮੀਰੀ ਪੀਰੀ ਦੇ ਮਾਲਕ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦਾ ਪ੍ਰਕਾਸ਼ ਪੁਰਬ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ

ਹਰਜਿੰਦਰ ਸਿੰਘ ਧਾਮੀ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਹਾਜ਼ਰ ਸਨ। ਪ੍ਰਕਾਸ਼ ਗੁਰਪੁਰਬ ਸਬੰਧੀ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥੇ ਨੇ ਗੁਰਬਾਣੀ ਕੀਰਤਨ ਕੀਤਾ।

ਇਸ ਮੌਕੇ ਸੰਬੋਧਨ ਹੁੰਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਸੰਗਤ ਨੂੰ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੇ ਪ੍ਰਕਾਸ਼ ਪੁਰਬ ਦੀ ਵਧਾਈ ਦਿੱਤੀ ਅਤੇ ਗੁਰੂ ਸਾਹਿਬ ਦੇ ਜੀਵਨ ਇਤਿਹਾਸ ਬਾਰੇ ਵਿਚਾਰ ਸਾਂਝੇ ਕੀਤੇ। ਗਿਆਨੀ ਰਘਬੀਰ ਸਿੰਘ ਨੇ ਕਿਹਾ ਕਿ ਗੁਰੂ ਸਾਹਿਬ ਨੇ ਮੀਰੀ ਪੀਰੀ ਦਾ ਸਿਧਾਂਤ ਬਖ਼ਸ਼ ਕੇ ਸਿੱਖ ਕੌਮ ਨੂੰ ਜੁਲਮ ਖਿਲਾਫ ਲੜਨ ਦੀ ਪ੍ਰੇਰਨਾ ਕੀਤੀ। ਉਨ੍ਹਾਂ ਆਖਿਆ ਕਿ ਪਹਿਲਾਂ ਜਰਵਾਣੇ ਚੜ੍ਹ ਕੇ ਆਉਂਦੇ ਸਨ ਅਤੇ ਲੋਕਾਂ ਨੂੰ ਮਾਰਦੇ ਕੁੱਟਦੇ ਅਤੇ ਲੁੱਟ ਕੇ ਚਲੇ ਜਾਂਦੇ ਸਨ, ਪ੍ਰੰਤੂ ਕੋਈ ਵੀ ਵਿਰੋਧ ਕਰਨ ਦੀ ਹਿੰਮਤ ਨਹੀਂ ਸੀ ਰੱਖਦਾ। ਪਹਿਲੀ ਵਾਰ ਸ੍ਰੀ ਗੁਰੂ ਨਾਨਕ ਦੇਵ ਜੀ ਨੇ ਬਾਬਰ ਨੂੰ ਜਾਬਰ ਕਹਿ ਕੇ ਉਸ ਵੱਲੋਂ ਕੀਤੇ ਜੁਲਮ ਦਾ ਵਿਰੋਧ ਕੀਤਾ। ਛੇਵੇਂ ਪਾਤਸ਼ਾਹ ਜੀ ਨੇ ਸ੍ਰੀ ਗੁਰੂ ਨਾਨਕ ਦੇਵ ਜੀ ਵੱਲੋਂ ਦਿੱਤੇ ਸਿਧਾਂਤਾਂ ਦੀ ਰੌਸ਼ਨੀ ਵਿਚ ਸਿੱਖਾਂ ਨੂੰ ਚੜ੍ਹਦੀ ਕਲਾ ਵਿਚ ਲਿਜਾਣ ਲਈ ਮੀਰੀ ਪੀਰੀ ਦੇ ਸਿਧਾਂਤ ਨੂੰ ਅਮਲੀ ਰੂਪ ਵਿਚ ਸਾਕਾਰ ਕੀਤਾ ਅਤੇ ਸ਼ਸਤਰਧਾਰੀ ਹੋਣ ਦਾ ਆਦੇਸ਼ ਦਿੱਤਾ। ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਪ੍ਰੇਰਣਾ ਕੀਤੀ ਕਿ ਸਿੱਖ ਕੌਮ ਸਿੱਖੀ ਦੇ ਇਸ ਮਹੱਤਵਪੂਰਨ ਸਿਧਾਂਤ 'ਤੇ ਪਹਿਰਾ ਦਿੰਦਿਆਂ ਸਿੱਖੀ ਦੀ ਚੜ੍ਹਦੀ ਕਲਾ ਲਈ ਇਕਜੁਟ ਹੋਵੇ।

ਇਸੇ ਦੌਰਾਨ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਵੀ ਸਿੱਖ ਜਗਤ ਨੂੰ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੇ ਪ੍ਰਕਾਸ਼ ਪੁਰਬ ਦੀ ਵਧਾਈ ਦਿੱਤੀ। ਉਨ੍ਹਾਂ ਆਖਿਆ ਕਿ ਗੁਰੂ ਸਾਹਿਬ ਵੱਲੋਂ ਸਿਰਜਿਆ ਸ੍ਰੀ ਅਕਾਲ ਤਖ਼ਤ ਸਾਹਿਬ ਸਿੱਖਾਂ ਦੀ ਅਜ਼ਾਦ ਹੋਂਦ ਹਸਤੀ ਅਤੇ ਇਲਾਹੀ ਜਲੌ ਦਾ ਪ੍ਰਤੀਕ ਹੈ। ਹਰ ਸਿੱਖ ਦਾ ਫ਼ਰਜ਼ ਹੈ ਕਿ ਇਸ ਨੂੰ ਸਮਰਪਿਤ ਹੁੰਦਿਆਂ ਗੁਰੂ ਸਾਹਿਬ ਵੱਲੋਂ ਬਖ਼ਸ਼ੇ ਸਿਧਾਂਤਾਂ 'ਤੇ ਪਹਿਰਾ ਦੇਵੇ।

ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਗੁਰਮੁੱਖ ਸਿੰਘ, ਗਿਆਨੀ ਮਲਕੀਤ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਓਐਸਡੀ ਸ. ਸਤਬੀਰ ਸਿੰਘ, ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਸ਼ਾਹਬਾਜ ਸਿੰਘ, ਸ. ਹਰਭਜਨ ਸਿੰਘ ਵਕਤਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਸ. ਰਜਿੰਦਰ ਸਿੰਘ ਰੂਬੀ, ਮੈਨੇਜਰ ਸ. ਨਰਿੰਦਰ ਸਿੰਘ, ਸ. ਜਗਤਾਰ ਸਿੰਘ, ਸ. ਸਤਨਾਮ ਸਿੰਘ ਰਿਆੜ, ਵਧੀਕ ਮੈਨੇਜਰ ਸ. ਜਸਪਾਲ ਸਿੰਘ ਢੱਡੇ, ਸ. ਗੁਰਵਿੰਦਰ ਸਿੰਘ ਦੇਵੀਦਾਸਪੁਰ, ਸ. ਨਿਸ਼ਾਨ ਸਿੰਘ ਜੱਫਰਵਾਲ, ਮੀਤ ਮੈਨੇਜਰ ਸ. ਜਸਬੀਰ ਸਿੰਘ ਆਦਿ ਹਾਜ਼ਰ ਸਨ। ੨੨ ਜੂਨ

# ਸ਼੍ਰੋਮਣੀ ਕਮੇਟੀ ਨੇ ਸ੍ਰੀ ਦਰਬਾਰ ਸਾਹਿਬ ਵਿਖੇ ਯੋਗਾ ਕਰਨ ਵਾਲੀ ਲੜਕੀ ਖਿਲਾਫ਼ ਪੁਲਿਸ ਸ਼ਿਕਾਇਤ ਕਰਵਾਈ ਦਰਜ

## ਅਣਗਹਿਲੀ ਵਰਤਣ ਵਾਲੇ ਤਿੰਨ ਮੁਲਾਜ਼ਮਾਂ ਖਿਲਾਫ਼ ਕੀਤੀ ਕਾਰਵਾਈ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਇੱਕ ਲੜਕੀ ਵੱਲੋਂ ਪ੍ਰਕਰਮਾ ਅੰਦਰ ਯੋਗਾ ਆਸਣ ਕਰਕੇ ਇਸ ਦੀ ਤਸਵੀਰ ਆਪਣੇ ਸੋਸ਼ਲ ਮੀਡੀਆ ਖਾਤਿਆਂ

ਜਰੀਏ ਫੈਲਾਉਣ ਦਾ ਸਖ਼ਤ ਨੋਟਿਸ ਲੈਂਦਿਆਂ ਉਸ ਵਿਰੁੱਧ ਕਾਰਵਾਈ ਵਾਸਤੇ ਪੁਲਿਸ ਕਮਿਸ਼ਨਰ ਨੂੰ ਸ਼ਿਕਾਇਤ ਭੇਜੀ ਹੈ। ਇਸ ਦੇ ਨਾਲ ਹੀ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਆਪਣੀ ਡਿਊਟੀ ਤਨਦੇਹੀ ਨਾਲ ਨਾ ਨਿਭਾਉਣ ਕਰਕੇ ਪ੍ਰਕਰਮਾ ਦੇ ਤਿੰਨ ਮੁਲਾਜ਼ਮਾਂ ਵਿਰੁੱਧ ਕਾਰਵਾਈ ਦੇ ਆਦੇਸ਼ ਜਾਰੀ ਕੀਤੇ ਹਨ।

ਸ਼੍ਰੋਮਣੀ ਕਮੇਟੀ ਐਡਵੋਕੇਟ ਧਾਮੀ ਨੇ ਕਿਹਾ ਕਿ ਕਿਸੇ ਨੂੰ ਵੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਗੁਰਮਤਿ ਵਿਰੁੱਧ ਹਰਕਤ ਕਰਨ ਦੀ ਇਜ਼ਾਜਤ ਨਹੀਂ ਦਿੱਤੀ ਜਾ ਸਕਦੀ, ਪਰੰਤੂ ਕੁਝ ਲੋਕ ਜਾਣਬੁੱਝ ਕੇ ਇਸ ਪਾਵਨ ਅਸਥਾਨ ਦੀ ਪਵਿੱਤਰਤਾ ਤੇ ਇਤਿਹਾਸਕ ਮਹੱਤਤਾ ਨੂੰ ਨਜ਼ਰਅੰਦਾਜ਼ ਕਰਕੇ ਕੋਝੀਆਂ ਹਰਕਤਾਂ ਕਰਦੇ ਹਨ। ਉਨ੍ਹਾਂ ਕਿਹਾ ਕਿ ਹਾਲ ਹੀ ਵਿੱਚ ਇੱਕ ਲੜਕੀ ਵੱਲੋਂ ਕੀਤੀ ਗਈ ਹਰਕਤ ਨਾਲ ਸਿੱਖ ਭਾਵਨਾਵਾਂ ਅਤੇ ਮਰਯਾਦਾ ਨੂੰ ਠੇਸ ਪੁੱਜੀ ਹੈ, ਇਸ ਲਈ ਪੁਲਿਸ ਨੂੰ ਕਾਰਵਾਈ ਲਈ ਲਿਖਿਆ ਗਿਆ ਹੈ। ਐਡਵੋਕੇਟ ਧਾਮੀ ਨੇ ਸੰਗਤ ਨੂੰ ਅਪੀਲ ਕੀਤੀ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਪ੍ਰਤੀ ਸਮੁੱਚੇ ਸਿੱਖ ਜਗਤ ਅੰਦਰ ਵੱਡਾ ਸਤਿਕਾਰ ਹੈ ਅਤੇ ਇਸ ਦੇ ਨਾਲ ਹੀ ਦੇਸ਼ ਦੁਨੀਆ ਦੇ ਹਰ ਧਰਮ ਤੇ ਵਰਗ ਨਾਲ ਸਬੰਧਤ ਸ਼ਰਧਾਲੂ ਇੱਥੇ ਸ਼ਰਧਾ ਨਾਲ ਨਤਮਸਤਕ ਹੋਣ ਲਈ ਪੁੱਜਦੇ ਹਨ, ਜਿਸ ਨੂੰ ਵੇਖਦਿਆਂ ਇੱਥੋਂ ਦੀ ਮਰਯਾਦਾ ਦਾ ਜ਼ਰੂਰ ਖਿਆਲ ਰੱਖਿਆ ਜਾਵੇ।

ਇਸ ਬਾਰੇ ਜਾਣਕਾਰੀ ਦਿੰਦਿਆਂ ਸ੍ਰੀ ਦਰਬਾਰ ਸਾਹਿਬ ਦੇ ਜਨਰਲ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਨੇ ਦੱਸਿਆ ਕਿ ਬੀਤੇ ਕੱਲ੍ਹ ਇੱਕ ਅਰਚਨਾ ਮਕਵਾਨਾ ਨਾਮ ਦੀ ਲੜਕੀ ਨੇ ਆਪਣੇ ਸੋਸ਼ਲ ਮੀਡੀਆ ਖਾਤੇ 'ਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਪ੍ਰਕਰਮਾ ਵਿੱਚ ਯੋਗਾ ਆਸਣ ਕਰਕੇ ਇਸ ਦੀ ਤਸਵੀਰ ਫੈਲਾਈ ਸੀ। ਇਸ ਦੀ ਸੀਸੀਟੀ ਕੈਮਰਿਆਂ ਦੁਆਰਾ ਤਸਦੀਕ ਕਰਨ 'ਤੇ ਸਾਹਮਣੇ ਆਇਆ ਕਿ ਕੇਵਲ ੫ ਸਕਿੰਟ ਦੇ ਕਰੀਬ ਇਸ ਹਰਕਤ ਨੂੰ ਲੜਕੀ ਵੱਲੋਂ ਅੰਜਾਮ ਦਿੱਤਾ ਗਿਆ, ਜਿਸ ਨੂੰ ਲੈ ਕੇ ਅਣਗਹਿਲੀ ਕਰਨ ਵਾਲੇ ਤਿੰਨ ਮੁਲਾਜ਼ਮਾਂ ਵਿੱਚੋਂ ਦੋ ਨੂੰ ਮੁੱਢਲੇ ਤੌਰ 'ਤੇ ਮੁਅੱਤਲ ਕਰ ਦਿੱਤਾ ਗਿਆ ਹੈ ਅਤੇ ਇੱਕ ਆਰਜ਼ੀ ਮੁਲਾਜ਼ਮ ਨੂੰ ਪੰਜ ਹਜ਼ਾਰ ਰੁਪਏ ਜੁਰਮਾਨਾ ਕਰਦਿਆਂ ਉਸ ਦੀ ਤਬਦੀਲੀ ਗੁਰਦੁਆਰਾ ਗੜ੍ਹੀ ਸਾਹਿਬ ਗੁਰਦਾਸ ਨੰਗਲ ਵਿਖੇ ਕੀਤੀ ਗਈ ਹੈ। ਉਨ੍ਹਾਂ ਕਿਹਾ ਲੜਕੀ ਦੀ ਹਰਕਤ ਨਾਲ ਸਿੱਖ ਮਰਯਾਦਾ ਅਤੇ ਸੰਗਤ ਦੀਆਂ ਭਾਵਨਾਵਾਂ ਨੂੰ ਸੱਟ ਵੱਜੀ ਹੈ, ਜਿਸ ਕਰਕੇ ਲੜਕੀ ਵਿਰੁੱਧ ਪੁਲਿਸ਼ ਸ਼ਿਕਾਇਤ ਕੀਤੀ ਗਈ ਹੈ।੨੨ ਜੂਨ

# ਗੁਰਦੁਆਰਾ ਸ੍ਰੀ ਪਲਾਹ ਸਾਹਿਬ ਵਿਖੇ ਵੱਖ ਵੱਖ ਨਿਰਮਾਣ ਕਾਰਜਾਂ ਦੀ ਕਾਰਸੇਵਾ ਆਰੰਭ

## ਗਿਆਨੀ ਰਘਬੀਰ ਸਿੰਘ ਤੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਰਹੀਆਂ ਮੌਜੂਦ

ਅੰਮ੍ਰਿਤਸਰ- ਛੇਵੇਂ ਪਾਤਸ਼ਾਹ ਸ੍ਰੀ ਹਰਿਗੋਬਿੰਦ ਸਾਹਿਬ ਜੀ ਦੀ ਚਰਨਛੋਹ ਪ੍ਰਾਪਤ ਗੁਰਦੁਆਰਾ ਸ੍ਰੀ ਪਲਾਹ ਸਾਹਿਬ ਵਿਖੇ ਅੱਜ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਵੱਖ-ਵੱਖ ਨਿਰਮਾਣ ਕਾਰਜਾਂ ਲਈ ਕਾਰਸੇਵਾ ਦੀ ਸ਼ੁਰੂਆਤ ਕੀਤੀ ਗਈ। ਇਨ੍ਹਾਂ ਕੀਤੇ ਜਾਣ ਵਾਲੇ ਕਾਰਜਾਂ ਵਿਚ ਲੰਗਰ ਹਾਲ ਦੀ ਉਸਾਰੀ, ਸ੍ਰੀ ਅਖੰਡ ਪਾਠ ਸਾਹਿਬ ਲਈ ਕਮਰੇ, ਸਮਾਗਮਾਂ ਲਈ ਦੋ ਵੱਡੇ ਹਾਲ ਅਤੇ ਦਰਬਾਰ ਹਾਲ ਦੇ ਵਰਾਂਡਿਆਂ ਦੀ ਸੇਵਾ ਸ਼ਾਮਲ ਹੈ। ਕਾਰਸੇਵਾ ਦੀ ਸ਼ੁਰੂਆਤ ਕਰਨ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ

ਭਾਈ ਰਾਜਿੰਦਰ ਸਿੰਘ ਮਹਿਤਾ, ਸ੍ਰੀ ਦਰਬਾਰ ਸਾਹਿਬ ਦੇ ਗ੍ਰੰਥੀ ਗਿਆਨੀ ਬਲਵਿੰਦਰ ਸਿੰਘ ਤੇ ਬਾਬਾ ਕਸ਼ਮੀਰ ਸਿੰਘ ਕਾਰਸੇਵਾ ਭੂਰੀ ਵਾਲੇ, ਸਾਬਕਾ ਮੰਤਰੀ ਜਥੇਦਾਰ ਗੁਲਜ਼ਾਰ ਸਿੰਘ ਰਣੀਕੇ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਮੰਗਵਿੰਦਰ ਸਿੰਘ ਖਾਪੜਖੇੜੀ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਹਾਜ਼ਰ ਸਨ। ਇਸ ਮੌਕੇ ਗੁਰਮਤਿ ਸਮਾਗਮ ਵੀ ਕਰਵਾਏ ਗਏ, ਜਿਸ ਵਿਚ ਰਾਗੀ, ਢਾਡੀ ਤੇ ਕਵੀਸ਼ਰ ਜਥਿਆਂ ਨੇ ਗੁਰਬਾਣੀ ਤੇ ਗੁਰ-ਇਤਿਹਾਸ ਸਰਵਣ ਕਰਵਾਇਆ।

ਇਸ ਮੌਕੇ ਗੱਲ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਗੁਰਦੁਆਰਾ ਸਾਹਿਬ ਦੇ ਪ੍ਰਬੰਧਾਂ ਨੂੰ ਦੇਖਦਿਆਂ ਸੰਗਤਾਂ ਦੀ ਸਹੂਲਤ ਲਈ ਸ਼੍ਰੋਮਣੀ ਕਮੇਟੀ ਵੱਲੋਂ ਕਰਵਾਏ ਜਾ ਰਹੇ ਇਨ੍ਹਾਂ ਕਾਰਜਾਂ ਦੀ ਸੇਵਾ ਬਾਬਾ ਕਸ਼ਮੀਰ ਸਿੰਘ ਕਾਰਸੇਵਾ ਭੂਰੀਵਾਲਿਆਂ ਨੂੰ ਸੌਂਪੀ ਗਈ ਹੈ। ਉਨ੍ਹਾਂ ਦੱਸਿਆ ਕਿ ਗੁਰਦੁਆਰਾ ਸ੍ਰੀ ਪਲਾਹ ਸਾਹਿਬ ਵਿਖੇ ਲੰਗਰ ਹਾਲ ਦੇ ਨਾਲ-ਨਾਲ ਸ੍ਰੀ ਅਖੰਡ ਪਾਠ ਸਾਹਿਬ ੧੫ ਕਮਰੇ ਅਤੇ ਹੋਰ ਲੜੀਂਦੇ ਕਾਰਜਾਂ ਲਈ ਦੋ ਹਾਲ ਤਿਆਰ ਕਰਵਾਏ ਜਾਣਗੇ। ਇਸੇ ਤਰ੍ਹਾਂ ਗੁਰਦੁਆਰਾ ਸਾਹਿਬ ਦੇ ਦਰਬਾਰ ਹਾਲ ਦੇ ਬਰਾਂਡਿਆਂ ਦੀ ਵੀ ਸੇਵਾ ਕਰਵਾਈ ਜਾਵੇਗੀ। ਇਸ ਮੌਕੇ ਓਐਸਡੀ ਸ. ਸਤਬੀਰ ਸਿੰਘ ਧਾਮੀ, ਬਾਬਾ ਸੁਖਵਿੰਦਰ ਸਿੰਘ ਕਾਰਸੇਵਾ ਭੂਰੀਵਾਲੇ, ਬਾਬਾ ਅਵਤਾਰ ਸਿੰਘ ਧੱਤਲ, ਬਾਬਾ ਗੁਰਵਿੰਦਰ ਸਿੰਘ ਪਟਨਾ ਸਾਹਿਬ, ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਹਰਭਜਨ ਸਿੰਘ ਵਕਤਾ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਭਾਈ ਪ੍ਰੇਮ ਸਿੰਘ, ਵਧੀਕ ਮੈਨੇਜਰ ਸ. ਬਿਕਰਮਜੀਤ ਸਿੰਘ, ਸ. ਯੁਵਰਾਜ ਸਿੰਘ, ਸਾਬਕਾ ਸਕੱਤਰ ਸ. ਜੋਗਿੰਦਰ ਸਿੰਘ ਅਦਲੀਵਾਲ, ਐਕਸੀਅਨ ਸ. ਸੁਖਜਿੰਦਰ ਸਿੰਘ, ਜੇਈ ਸ. ਸ਼ਮਸ਼ੇਰ ਸਿੰਘ, ਬਾਬਾ ਜੱਸਾ ਸਿੰਘ, ਬਾਬਾ ਦੀਦਾਰ ਸਿੰਘ, ਬਾਬਾ ਫ਼ਤਹਿ ਸਿੰਘ, ਬਾਬਾ ਕਰਮ ਸਿੰਘ, ਬਾਬਾ ਰਤਨ ਸਿੰਘ, ਬਾਬਾ ਅਵਤਾਰ ਸਿੰਘ, ਮਾਸਟਰ ਪ੍ਰਦੀਪ ਸਿੰਘ ਅਤੇ ਸੰਗਤਾਂ ਮੌਜੂਦ ਸਨ।੨੨ ਜੂਨ

# ਗੁਰਦੁਆਰਾ ਬੀੜ ਬਾਬਾ ਬੁੱਢਾ ਸਾਹਿਬ 'ਚ ਗੁਟਕਾ ਸਾਹਿਬ ਦੀ ਹੋਈ ਬੇਅਦਬੀ ਦੀ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕੀਤੀ ਨਿੰਦਾ

## ਬੇਅਦਬੀ ਕਰਨ ਵਾਲੇ ਦੋਸ਼ੀ ਨੂੰ ਪੁਲਿਸ ਹਵਾਲੇ ਕਰਕੇ ਧਾਰਾ 295 ਤਹਿਤ ਪਰਚਾ ਦਰਜ ਕਰਵਾਇਆ

ਅੰਮ੍ਰਿਤਸਰ- ਤਰਨ ਤਾਰਨ ਜ਼ਿਲ੍ਹੇ ਦੇ ਗੁਰਦੁਆਰਾ ਬੀੜ ਬਾਬਾ ਬੁੱਢਾ ਸਾਹਿਬ ਠੱਠਾ ਵਿਖੇ ਇੱਕ ਵਿਅਕਤੀ ਵੱਲੋਂ ਗੁਰਬਾਣੀ ਦੇ ਪਾਵਨ ਗੁਟਕਾ ਸਾਹਿਬ ਦੀ ਕੀਤੀ ਗਈ ਬੇਅਦਬੀ ਦੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਗੁਰਬਾਣੀ ਦੀ ਬੇਅਦਬੀ ਦੀਆਂ ਘਟਨਾਵਾਂ ਲਗਾਤਾਰ ਵਾਪਰ ਰਹੀਆਂ ਹਨ ਪਰ ਸਰਕਾਰ ਚੁੱਪ ਹੈ। ਉਨ੍ਹਾਂ ਕਿਹਾ ਕਿ ਮਨੁੱਖ ਨੂੰ ਜੀਵਨ ਦਾ ਰਾਹ ਦਰਸਾਉਣ ਵਾਲੀ ਗੁਰਬਾਣੀ ਦੀ ਬੇਅਦਬੀ ਦੀਆਂ ਅਜਿਹੀਆਂ ਘਟਨਾਵਾਂ ਵਾਪਰਨ ਨਾਲ ਸਿੱਖਾਂ ਅੰਦਰ ਭਾਰੀ ਰੋਸ ਪਾਇਆ ਜਾ ਰਿਹਾ ਹੈ, ਜਿਸ ਨੂੰ ਵੇਖਦਿਆਂ ਸਰਕਾਰ ਦੀ ਮੁੱਢਲੀ ਜਿੰਮੇਵਾਰੀ ਹੈ ਕਿ ਉਹ ਅਜਿਹੀਆਂ ਤਾਕਤਾਂ ਦੀ ਨਿਸ਼ਾਨਦੇਹੀ ਕਰੇ ਜਿਹੜੀਆਂ ਬੇਅਦਬੀ ਦੀਆਂ ਘਟਨਾਵਾਂ ਪਿੱਛੇ ਕੰਮ ਕਰ ਰਹੀਆਂ ਹਨ। ਉਨ੍ਹਾਂ ਕਿਹਾ ਕਿ ਗੁਰਦੁਆਰਾ ਬੀੜ ਬਾਬਾ ਬੁੱਢਾ ਸਾਹਿਬ ਝਬਾਲ ਵਿਖੇ ਗੁਟਕਾ ਸਾਹਿਬ ਦੀ ਬੇਅਦਬੀ ਕਰਨ ਵਾਲੇ ਖਿਲਾਫ ਪੁਲਿਸ ਨੂੰ ਸਖ਼ਤ ਕਾਰਵਾਈ ਕਰਨੀ ਚਾਹੀਦੀ ਹੈ ਅਤੇ ਕਿਸੇ ਕਿਸਮ ਦਾ ਲਿਹਾਜ ਨਹੀਂ ਹੋਣਾ ਚਾਹੀਦਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਬੇਅਦਬੀ ਕਰਨ ਵਾਲਿਆਂ ਵਿਰੁੱਧ ਸਖ਼ਤ ਕਾਨੂੰਨ ਬਣਾਉਣ

ਲਈ ਵੀ ਸਰਕਾਰਾਂ ਨੂੰ ਆਪਣੀ ਜ਼ਿੰਮੇਵਾਰੀ ਨਿਭਾਉਣ ਵਾਸਤੇ ਆਖਿਆ।

ਇਸ ਸਬੰਧ ਵਿੱਚ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ ਨੇ ਦੱਸਿਆ ਕਿ ਘਟਨਾ ਦਾ ਪਤਾ ਲੱਗਦਿਆਂ ਹੀ ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਆਦੇਸ਼ਾਂ 'ਤੇ ਅਧਿਕਾਰੀਆਂ ਦੀ ਟੀਮ ਗੁਰਦੁਆਰਾ ਸਾਹਿਬ ਵਿਖੇ ਭੇਜੀ ਗਈ, ਜਿਨ੍ਹਾਂ ਨੇ ਦੋਸ਼ੀ ਵਿਅਕਤੀ ਕਰਮਜੀਤ ਸਿੰਘ ਵਾਸੀ ਝਬਾਲ ਨੂੰ ਪੁਲਿਸ ਹਵਾਲੇ ਕਰਕੇ ਥਾਣਾ ਝਬਾਲ ਅੰਦਰ ਧਾਰਾ ੨੯੫ ਤਹਿਤ ਪਰਚਾ ਦਰਜ ਕਰਵਾ ਦਿੱਤਾ ਹੈ। ੨੨ ਜੂਨ

# ਰਾਜਸਥਾਨ ਜੁਡੀਸ਼ੀਅਲ ਪੇਪਰ 'ਚ ਗੁਰਸਿੱਖ ਲੜਕੀ ਨੂੰ ਕਿਰਪਾਨ ਪਹਿਨਣ ਕਰਕੇ ਦਾਖਲਾ ਨਾ ਦੇਣਾ ਦੇਸ਼ ਦੇ ਸੰਵਿਧਾਨ ਦੀ ਵੱਡੀ ਉਲੰਘਣਾ- ਐਡਵੋਕੇਟ ਧਾਮੀ

## ਕਿਹਾ: ਸਿੱਖਾਂ ਨੂੰ ਜਾਣਬੁੱਝ ਕੇ ਨਿਸ਼ਾਨੇ 'ਤੇ ਲੈਣਾ ਦੇਸ਼ ਹਿੱਤ ਵਿੱਚ ਨਹੀਂ

ਅੰਮ੍ਰਿਤਸਰ- ਰਾਜਸਥਾਨ ਲੋਕ ਸੇਵਾ ਕਮਿਸ਼ਨ ਵੱਲੋਂ ੨੩ ਜੂਨ ਨੂੰ ਜੋਧਪੁਰ ਦੇ ਇੱਕ ਕੇਂਦਰ ਵਿਖੇ ਕਰਵਾਏ ਗਏ ਰਾਜਸਥਾਨ ਜੁਡੀਸ਼ੀਅਲ ਮੁਕਾਬਲਾ ਪ੍ਰੀਖਿਆ ਲਈ ਪਹੁੰਚੀ ਇੱਕ ਗੁਰਸਿੱਖ ਲੜਕੀ ਨੂੰ ਸਿੱਖ ਕਕਾਰ ਕਿਰਪਾਨ ਉਤਾਰਨ ਲਈ ਆਖਣ ਅਤੇ ਪ੍ਰੀਖਿਆ ਵਿੱਚ ਦਾਖਲਾ ਨਾ ਦੇਣ ਦਾ ਸਖ਼ਤ ਨੋਟਿਸ ਲੈਂਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਇਹ ਦੇਸ਼ ਦੇ ਸੰਵਿਧਾਨ ਦੀ ਵੱਡੀ ਉਲੰਘਣਾ ਹੈ। ਉਨ੍ਹਾਂ ਕਿਹਾ ਕਿ ਗੁਰਸਿੱਖ ਲੜਕੀ ਐਡਵੋਕੇਟ ਅਰਮਨਜੋਤ ਕੌਰ ਨੂੰ ਕਿਰਪਾਨ ਸਮੇਤ ਜੁਡੀਸ਼ੀਅਲ ਪ੍ਰੀਖਿਆ ਵਿੱਚੋਂ ਰੋਕਣ ਵਾਲੇ ਪ੍ਰੀਖਿਆ ਕੇਂਦਰ ਦੇ ਅਧਿਕਾਰੀਆਂ ਦੇ ਖਿਲਾਫ਼ ਸਖ਼ਤ ਕਨੂੰਨੀ ਕਾਰਵਾਈ ਹੋਣੀ ਚਾਹੀਦੀ ਹੈ, ਜਿਨ੍ਹਾਂ ਦੀ ਇਸ ਆਪਹੁਦਰੀ ਹਰਕਤ ਨਾਲ ਇੱਕ ਬੱਚੀ ਦਾ ਭਵਿੱਖ ਦਾਅ 'ਤੇ ਲੱਗਿਆ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਭਾਰਤ ਦੇ ਸੰਵਿਧਾਨ ਅਨੁਸਾਰ ਸਿੱਖਾਂ ਨੂੰ ਕਿਰਪਾਨ ਪਹਿਨਣ ਦਾ ਪੂਰਾ ਅਧਿਕਾਰ ਹੈ ਅਤੇ ਸਿੱਖ ਰਹਿਤ ਮਰਯਾਦਾ ਅਨੁਸਾਰ ਕੋਈ ਵੀ ਅੰਮ੍ਰਿਤਧਾਰੀ ਸਿੱਖ ਆਪਣੇ ਸਰੀਰ ਨਾਲੋਂ ਪੰਜ ਸਿੱਖ ਕਕਾਰ ਵੱਖ ਨਹੀਂ ਕਰ ਸਕਦਾ। ਉਨ੍ਹਾਂ ਕਿਹਾ ਪਿਛਲੇ ਕੁਝ ਸਮੇਂ ਤੋਂ ਦੇਸ਼ ਅੰਦਰ ਸਿੱਖ ਉਮੀਦਵਾਰਾਂ ਨੂੰ ਖਾਸ ਕਰਕੇ ਨਿਸ਼ਾਨਾ ਬਣਾਇਆ ਜਾ ਰਿਹਾ ਹੈ ਅਤੇ ਅਕਸਰ ਹੀ ਅਜਿਹੀਆਂ ਘਟਨਾਵਾਂ ਸਾਹਮਣੇ ਆਉਂਦੀਆਂ ਹਨ, ਜਿਨ੍ਹਾਂ ਵਿੱਚ ਅੰਮ੍ਰਿਤਧਾਰੀ ਸਿੱਖਾਂ ਦੇ ਧਾਰਮਿਕ ਚਿੰਨ੍ਹ ਕਕਾਰ ਉਤਾਰਨ ਲਈ ਆਖਿਆ ਜਾਂਦਾ ਹੈ ਅਤੇ ਵਿਰੋਧ ਕਰਨ ਉੱਤੇ ਮੁਕਾਬਲਾ ਪ੍ਰੀਖਿਆਵਾਂ ਵਿੱਚ ਦਾਖਲਾ ਨਹੀਂ ਦਿੱਤਾ ਜਾਂਦਾ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਸ ਵਰਤਾਰੇ ਨੂੰ ਆਪਣੇ ਹੀ ਦੇਸ਼ ਭਾਰਤ ਅੰਦਰ ਸਿੱਖਾਂ ਨਾਲ ਵੱਡਾ ਵਿਤਕਰਾ ਕਰਾਰ ਦਿੰਦਿਆਂ ਗੁਰਸਿੱਖ ਲੜਕੀ ਨੂੰ ਹਰ ਤਰ੍ਹਾਂ ਦਾ ਸਹਿਯੋਗ ਦੇਣ ਦੀ ਗੱਲ ਆਖੀ। ਉਨ੍ਹਾਂ ਕਿਹਾ ਕਿ ਸਿੱਖ ਸੰਸਥਾ ਪੀੜਤ ਗੁਰਸਿੱਖ ਬੱਚੀ ਦੇ ਨਾਲ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਉਮੀਦਵਾਰਾਂ ਨਾਲ ਕੀਤਾ ਜਾਂਦਾ ਇਹ ਵਿਤਕਰਾ ਵਖਰੇਵਾਂ ਉਨ੍ਹਾਂ ਦੀ ਮਾਨਸਿਕਤਾ ਨੂੰ ਸੱਟ ਮਾਰਦਾ ਹੈ, ਕਿਉਂਕਿ ਪੇਪਰ ਤੋਂ ਪਹਿਲਾਂ ਉਮੀਦਵਾਰਾਂ ਨਾਲ ਅਜਿਹੇ ਅਪਰਾਧਿਕ ਵਿਹਾਰ ਕਰਕੇ ਪੇਪਰ ਵਿੱਚ ਕਾਰਗੁਜ਼ਾਰੀ ਉੱਤੇ ਗਹਿਰਾ ਅਸਰ ਪੈਂਦਾ ਹੈ। ਉਨ੍ਹਾਂ ਕਿਹਾ ਕਿ ਸਭ ਨੂੰ ਇਹ ਪਤਾ ਹੋਣ ਦੇ ਬਾਵਜੂਦ ਵੀ ਕਿ ਕਿਰਪਾਨ ਸਿੱਖਾਂ ਦੇ ਪੰਜ ਕਕਾਰਾਂ ਦਾ ਹਿੱਸਾ ਹੈ ਅਤੇ ਇਹ ਸਿੱਖ ਪਛਾਣ, ਮੌਲਿਕ ਅਧਿਕਾਰਾਂ ਦੀ ਤਰਜਮਾਨ ਵੀ ਹੈ, ਫਿਰ ਵੀ ਸਿੱਖਾਂ ਨਾਲ ਨਫ਼ਰਤੀ

ਵਿਹਾਰ ਕਰਨਾ ਅਤਿ ਨਿੰਦਣਯੋਗ ਹੈ।

ਐਡਵੋਕੇਟ ਧਾਮੀ ਨੇ ਰਾਜਸਥਾਨ ਸਰਕਾਰ ਦੇ ਮੁੱਖ ਮੰਤਰੀ ਸ੍ਰੀ ਭਜਨ ਲਾਲ ਸ਼ਰਮਾ ਨੂੰ ਇਸ ਮਾਮਲੇ ਵਿੱਚ ਤੁਰੰਤ ਦਖ਼ਲ ਦੇਣ ਦੀ ਮੰਗ ਕਰਦਿਆਂ ਕਿਹਾ ਕਿ ਉਹ ਸਿੱਖ ਬੱਚੀ ਨੂੰ ਜੁਡੀਸ਼ੀਅਲ ਪੇਪਰ ਵਿੱਚ ਦਾਖਲੇ ਤੋਂ ਰੋਕਣ ਵਾਲੇ ਦੋਸ਼ੀ ਅਧਿਕਾਰੀਆਂ ਦੇ ਖਿਲਾਫ ਸਖ਼ਤ ਕਾਰਵਾਈ ਕਰਨ। ਉਨ੍ਹਾਂ ਮੁੱਖ ਮੰਤਰੀ ਤੋਂ ਇਹ ਵੀ ਮੰਗ ਕੀਤੀ ਕਿ ਰਾਜਸਥਾਨ ਜੁਡੀਸ਼ੀਅਲ ਸੇਵਾਵਾਂ ਦੇ ਮੁਕਾਬਲਾ ਪ੍ਰੀਖਿਆ ਦੀ ਸਿੱਖ ਉਮੀਦਵਾਰ ਐਡਵੋਕੇਟ ਅਰਮਨਜੋਤ ਕੌਰ ਲਈ ੨੩ ਜੂਨ ੨੦੨੪ ਨੂੰ ਹੋਇਆ ਪੇਪਰ ਦਿਵਾਉਣ ਲਈ ਸੂਬਾ ਸਰਕਾਰ ਵੱਲੋਂ ਵਿਸ਼ੇਸ਼ ਪ੍ਰਬੰਧ ਕੀਤਾ ਜਾਵੇ। ੨੩ ਜੂਨ

## ਬਾਬਾ ਬੰਦਾ ਸਿੰਘ ਬਹਾਦਰ ਦੇ ਸ਼ਹੀਦੀ ਦਿਹਾੜੇ ਮੌਕੇ ਸ਼੍ਰੋਮਣੀ ਕਮੇਟੀ ਵੱਲੋਂ ਗੁਰਮਤਿ ਸਮਾਗਮ

ਅੰਮ੍ਰਿਤਸਰ- ਸਿੱਖ ਕੌਮ ਦੇ ਮਹਾਨ ਜਰਨੈਲ ਬਾਬਾ ਬੰਦਾ ਸਿੰਘ ਬਹਾਦਰ ਦੇ ਸ਼ਹੀਦੀ ਦਿਹਾੜੇ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ ਕਰਵਾਇਆ ਗਿਆ। ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਗੁਰਜਿੰਦਰ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ। ਅਰਦਾਸ ਭਾਈ ਸੁਖਦੇਵ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਭਾਈ ਵਿਸ਼ਾਲ ਸਿੰਘ ਨੇ ਸਰਵਣ ਕਰਵਾਇਆ।

ਇਸ ਮੌਕੇ ਭਾਈ ਵਿਸ਼ਾਲ ਸਿੰਘ ਨੇ ਸੰਗਤਾਂ ਨਾਲ ਬਾਬਾ ਬੰਦਾ ਸਿੰਘ ਬਹਾਦਰ ਦੀ ਸ਼ਹਾਦਤ ਦੇ ਲਾਸਾਨੀ ਇਤਿਹਾਸ ਬਾਰੇ ਵਿਚਾਰਾਂ ਕੀਤੀਆਂ। ਉਨ੍ਹਾਂ ਕਿਹਾ ਕਿ ਬਾਬਾ ਬੰਦਾ ਸਿੰਘ ਬਹਾਦਰ ਉਹ ਜਰਨੈਲ ਸਿੰਘ ਸਨ, ਜਿਨ੍ਹਾਂ ਨੇ ਸਿੱਖ ਰਾਜ ਦੀ ਸਥਾਪਨਾ ਕਰਕੇ ਗੁਰੂ ਨਾਨਕ ਸਾਹਿਬ ਦੇ ਨਾਂ 'ਤੇ ਖਾਲਸਾ ਰਾਜ ਦਾ ਸਿੱਕਾ ਚਲਾਇਆ। ਉਨ੍ਹਾਂ ਸਿੱਖ ਨੌਜੁਆਨੀ ਨੂੰ ਬਾਬਾ ਬੰਦਾ ਸਿੰਘ ਬਹਾਦਰ ਦੇ ਜੀਵਨ ਤੋਂ ਸੇਧ ਲੈਣ ਦੀ ਪ੍ਰੇਰਣਾ ਕੀਤੀ। ਇਸ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਧਾਰਮਿਕ ਦੀਵਾਨ ਸਜਾਏ ਗਏ, ਜਿਸ ਵਿਚ ਪ੍ਰਚਾਰਕ ਭਾਈ ਤਰਸੇਮ ਸਿੰਘ, ਢਾਡੀ ਭਾਈ ਗੁਰਪ੍ਰੀਤ ਸਿੰਘ ਭੰਗੂ ਅਤੇ ਭਾਈ ਗੁਰਸੇਵਕਜੀਤ ਸਿੰਘ ਪ੍ਰੇਮੀ ਦੇ ਜਥੇ ਨੇ ਬਾਬਾ ਬੰਦਾ ਸਿੰਘ ਬਹਾਦਰ ਦੇ ਜੀਵਨ ਇਤਿਹਾਸ ਤੋਂ ਸੰਗਤਾਂ ਨੂੰ ਜਾਣੂ ਕਰਵਾਇਆ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਜਨਰਲ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੈਨੇਜਰ ਸ. ਸਤਨਾਮ ਸਿੰਘ ਰਿਆੜ, ਸ. ਸਤਿੰਦਰ ਸਿੰਘ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਸ. ਬਿਕਰਮਜੀਤ ਸਿੰਘ, ਸ. ਯੁਵਰਾਜ ਸਿੰਘ, ਮੀਤ ਮੈਨੇਜਰ ਸ. ਗੁਰਤਿੰਦਰਪਾਲ ਸਿੰਘ, ਸ. ਰਵਿੰਦਰਜੀਤ ਸਿੰਘ ਤੇ ਹੋਰ ਹਾਜ਼ਰ ਸਨ।੨੪ ਜੂਨ

## ਗੁਰਦੁਆਰਾ ਸਾਹਿਬ ਦੀ ਜ਼ਮੀਨ ਵਾਹੁਣ ਗਏ ਸ਼੍ਰੋਮਣੀ ਕਮੇਟੀ ਮੁਲਾਜ਼ਮਾਂ ਉੱਪਰ ਹਮਲਾ ਕਰਨ ਵਾਲਿਆਂ 'ਤੇ ਹੋਵੇ ਸਖ਼ਤ ਕਾਰਵਾਈ- ਐਡਵੋਕੇਟ ਧਾਮੀ

ਅੰਮ੍ਰਿਤਸਰ- ਗੁਰਦੁਆਰਾ ਸ੍ਰੀ ਮੰਜੀ ਸਾਹਿਬ ਕੋਟਾਂ (ਲੁਧਿਆਣਾ) ਨਾਲ ਸਬੰਧਤ ਗੁਰਦੁਆਰਾ ਸ੍ਰੀ

ਗੁਰੂ ਗ੍ਰੰਥ ਸਾਹਿਬ ਜੀ ਧਰਮਸ਼ਾਲਾ ਬਿਲਾਸਪੁਰ ਦੀ ਜ਼ਮੀਨ ਵਾਹੁਣ ਗਏ ਸ਼੍ਰੋਮਣੀ ਕਮੇਟੀ ਦੇ ਮੁਲਾਜ਼ਮਾਂ 'ਤੇ ਕੁਝ ਲੋਕਾਂ ਵੱਲੋਂ ਜਾਨਲੇਵਾ ਹਮਲਾ ਕਰਨ ਦੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਰੜੀ ਨਿੰਦਾ ਕਰਦਿਆਂ ਹਮਲੇ ਦੇ ਦੋਸ਼ੀਆਂ ਖਿਲਾਫ਼ ਸਖ਼ਤ ਕਾਰਵਾਈ ਦੀ ਮੰਗ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸਿੱਖਾਂ ਦੀ ਚੁਣੀ ਹੋਈ ਧਾਰਮਿਕ ਸੰਸਥਾ ਹੈ, ਜੋ ਸਿੱਖ ਗੁਰਦੁਆਰਾ ਐਕਟ ੧੯੨੫ ਅਨੁਸਾਰ ਗੁਰਦੁਆਰਾ ਪ੍ਰਬੰਧਾਂ ਦੇ ਨਾਲ-ਨਾਲ ਗੁਰਦੁਆਰਾ ਸਾਹਿਬਾਨ ਦੀ ਜ਼ਮੀਨ ਜਾਇਦਾਦ ਦੀ ਸੰਭਾਲ ਕਰਦੀ ਹੈ। ਉਨ੍ਹਾਂ ਕਿਹਾ ਕਿ ਗੁਰਦੁਆਰਾ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਧਰਮਸ਼ਾਲਾ ਬਿਲਾਸਪੁਰ (ਲੁਧਿਆਣਾ) ਵਿਖੇ ਸ਼੍ਰੋਮਣੀ ਕਮੇਟੀ ਮੁਲਾਜ਼ਮਾਂ 'ਤੇ ਹਮਲਾ ਕਰਨ ਵਾਲਿਆਂ ਨੂੰ ਕਿਸੇ ਵੀ ਤਰ੍ਹਾਂ ਬਖ਼ਸ਼ਿਆ ਨਹੀਂ ਜਾਣਾ ਚਾਹੀਦਾ। ਐਡਵੋਕੇਟ ਧਾਮੀ ਨੇ ਸਰਕਾਰ ਅਤੇ ਪੁਲਿਸ ਪ੍ਰਸ਼ਾਸਨ ਨੂੰ ਦੋਸ਼ੀਆਂ ਖਿਲਾਫ਼ ਬਣਦੀ ਕਾਨੂੰਨੀ ਕਾਰਵਾਈ ਕਰਨ ਦੀ ਮੰਗ ਕਰਦਿਆਂ ਕਿਹਾ ਕਿ ਸਰਕਾਰ ਦਾ ਵੀ ਫ਼ਰਜ਼ ਬਣਦਾ ਹੈ ਕਿ ਉਹ ਗੁਰੂ ਘਰਾਂ ਦੇ ਪ੍ਰਬੰਧਾਂ ਵਿਚ ਦਖ਼ਲ ਦੇਣ ਵਾਲਿਆਂ ਖਿਲਾਫ਼ ਸਖ਼ਤੀ ਵਰਤੇ। ਉਨ੍ਹਾਂ ਜ਼ਖ਼ਮੀ ਹੋਏ ਮੁਲਾਜ਼ਮਾਂ ਨਾਲ ਹਮਦਰਦੀ ਪ੍ਰਗਟ ਕਰਦਿਆਂ ਕਿਹਾ ਕਿ ਸ਼੍ਰੋਮਣੀ ਕਮੇਟੀ ਉਨ੍ਹਾਂ ਨੂੰ ਹਰ ਤਰ੍ਹਾਂ ਸਹਿਯੋਗ ਕਰੇਗੀ ਅਤੇ ਉਨ੍ਹਾਂ ਦੇ ਇਲਾਜ਼ ਦਾ ਵੀ ਪ੍ਰਬੰਧ ਕੀਤਾ ਜਾਵੇਗਾ।

ਇਸ ਸਬੰਧੀ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਗੁਰਦੁਆਰਾ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਧਰਮਸ਼ਾਲਾ ਬਿਲਾਸਪੁਰ ਦੀ ਜ਼ਮੀਨ ਨਾਲ ਸਬੰਧਤ ਕੇਸ ਵੱਖ-ਵੱਖ ਅਦਾਲਤਾਂ ਤੋਂ ਸ਼੍ਰੋਮਣੀ ਕਮੇਟੀ ਦੇ ਹੱਕ ਵਿਚ ਹੋਏ ਹਨ ਅਤੇ ੨੦੧੦ ਵਿਚ ਇਸ ਦਾ ਦਖ਼ਲ ਵੀ ਸ਼੍ਰੋਮਣੀ ਕਮੇਟੀ ਨੂੰ ਮਿਲਿਆ ਹੋਇਆ ਹੈ, ਜਦਕਿ ਕੁਝ ਲੋਕ ਗੁਰਦੁਆਰਾ ਸਾਹਿਬ ਦੀ ਜ਼ਮੀਨ ਨੂੰ ਹਥਿਆਉਣਾ ਚਾਹੁੰਦੇ ਹਨ। ਉਨ੍ਹਾਂ ਦੱਸਿਆ ਕਿ ਅੱਜ ਜਦੋਂ ਸ਼੍ਰੋਮਣੀ ਕਮੇਟੀ ਮੁਲਾਜ਼ਮ ਸ਼ਾਂਤੀ ਨਾਲ ਗੁਰੂ ਘਰ ਦੀ ਵਿਰਾਸਤੀ ਜ਼ਮੀਨ ਵਾਹ ਰਹੇ ਸਨ, ਤਾਂ ੩੦ ਤੋਂ ਵੱਧ ਲੋਕਾਂ ਨੇ ਗੁੰਡਾਗਰਦੀ ਕਰਦਿਆਂ ਉਨ੍ਹਾਂ 'ਤੇ ਜਾਨਲੇਵਾ ਹਮਲਾ ਕਰ ਦਿੱਤਾ। ਇਸ ਹਮਲੇ ਵਿਚ ਸ਼੍ਰੋਮਣੀ ਕਮੇਟੀ ਦੇ ਸਕੱਤਰ ਪੱਧਰ ਦੇ ਦੋ ਅਧਿਕਾਰੀ ਅਤੇ ੧੫ ਦੇ ਕਰੀਬ ਹੋਰ ਮੁਲਾਜ਼ਮਾਂ ਨੂੰ ਗੰਭੀਰ ਸੱਟਾਂ ਲੱਗੀਆਂ ਹਨ, ਜਿਨ੍ਹਾਂ ਨੂੰ ਹਸਪਤਾਲ ਵਿਖੇ ਦਾਖ਼ਲ ਕਰਵਾਇਆ ਗਿਆ ਹੈ। ਉਨ੍ਹਾਂ ਕਿਹਾ ਕਿ ਹਮਲਾਵਰਾਂ ਨੇ ਕਾਨੂੰਨ ਨੂੰ ਛਿੱਕੇ ਟੰਗ ਕੇ ਪੈਟਰੋਲ ਬੰਬ ਬਣਾਏ ਹੋਏ ਸੀ, ਜਿਸ ਨਾਲ ਮੁਲਾਜ਼ਮਾਂ ਅਤੇ ਵਾਹਨਾਂ ਨੂੰ ਸਾੜਨ ਦੀ ਹਰਕਤ ਕੀਤੀ ਗਈ।੨੫ ਜੂਨ

# ਸ੍ਰੀ ਅਕਾਲ ਤਖ਼ਤ ਸਾਹਿਬ ਦੇ ਸਥਾਪਨਾ ਦਿਵਸ ਮੌਕੇ ਸ਼੍ਰੋਮਣੀ ਕਮੇਟੀ ਵੱਲੋਂ ਸਮਾਗਮ

## ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਆਉਣ ਵਾਲੀ ਸੰਗਤ ਮਰਿਆਦਾ ਦਾ ਰੱਖੇ ਖਿਆਲ- ਗਿਆਨੀ ਰਘਬੀਰ ਸਿੰਘ

## ਸਿੱਖ ਧਰਮ ਅੰਦਰ ਮੀਰੀ ਪੀਰੀ ਦਾ ਸਿਧਾਂਤ ਅਤਿ ਅਹਿਮ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ ਦਾ ਸਥਾਪਨਾ ਦਿਵਸ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ। ਇਸ ਸਬੰਧ ਵਿੱਚ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸਮਾਗਮ ਹੋਇਆ। ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਪੰਥ ਪ੍ਰਸਿੱਧ ਰਾਗੀ ਭਾਈ ਗੁਰਮੀਤ ਸਿੰਘ ਸ਼ਾਂਤ ਦੇ ਜਥੇ ਨੇ ਪੁਰਾਤਨ ਤੰਤੀ ਸਾਜ਼ਾਂ ਨਾਲ ਸੰਗਤ ਨੂੰ ਗੁਰਬਾਣੀ ਕੀਰਤਨ ਨਾਲ ਜੋੜਿਆ। ਸਥਾਪਨਾ ਦਿਵਸ ਦੇ ਸਬੰਧ ਵਿੱਚ ਕਰਵਾਏ ਸਮਾਗਮ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ

ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੇ ਸ਼ਮੂਲੀਅਤ ਕੀਤੀ।

ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਸਥਾਪਨਾ ਦਿਵਸ ਦੀ ਕੌਮ ਨੂੰ ਵਧਾਈ ਦਿੰਦਿਆਂ ਆਖਿਆ ਕਿ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਨੇ ਰੂਹਾਨੀਅਤ ਦੇ ਕੇਂਦਰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਸਾਹਮਣੇ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸਥਾਪਨਾ ਇਸ ਕਰਕੇ ਕੀਤੀ ਸੀ ਕਿ ਰੂਹਾਨੀਅਤ ਦੇ ਰਾਹ ਤੁਰਨ ਵਾਲਾ ਸਿੱਖ ਰਾਜਨੀਤਕ ਪੱਖੋਂ ਕਿਸੇ ਦੂਜੇ ਦਾ ਮੁਥਾਜ ਨਾ ਹੋਵੇ। ਉਨ੍ਹਾਂ ਕਿਹਾ ਕਿ ਸਿੱਖ ਨੇ ਆਪਣੇ ਧਰਮ ਅਤੇ ਰਾਜਨੀਤੀ ਨੂੰ ਇਕ ਅਕਾਲ ਪੁਰਖ ਦੇ ਓਟ-ਆਸਰੇ ਅਤੇ ਆਸਥਾ ਵਿਚ ਹੀ ਨਿਭਾਉਣਾ ਹੈ। ਸਿੰਘ ਸਾਹਿਬ ਨੇ ਕਿਹਾ ਕਿ ਇਸੇ ਕਾਰਨ ਸ੍ਰੀ ਅਕਾਲ ਤਖ਼ਤ ਸਾਹਿਬ ਹਮੇਸ਼ਾ ਹੀ ਦੁਨਿਆਵੀ ਤਖ਼ਤਾਂ ਦੀਆਂ ਅੱਖਾਂ ਵਿਚ ਰੜਕਦਾ ਰਿਹਾ ਹੈ। ਉਨ੍ਹਾਂ ਕਿਹਾ ਕਿ ਅਬਦਾਲੀ ਤੋਂ ਲੈ ਕੇ ਇੰਦਰਾ ਗਾਂਧੀ ਤੱਕ ਸਮੇਂ ਦੇ ਹੁਕਮਰਾਨਾਂ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਦਾ ਨੁਕਸਾਨ ਕਰਨ ਲਈ ਹਮਲੇ ਕੀਤੇ ਪਰ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸ਼ਾਨ ਅੱਜ ਵੀ ਬਰਕਰਾਰ ਹੈ ਪਰ ਹਮਲਾਵਰਾਂ ਦਾ ਮਾੜਾ ਹਸ਼ਰ ਦੁਨੀਆ ਨੇ ਵੇਖਿਆ। ਉਨ੍ਹਾਂ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸੇਧ ਲੈ ਕੇ ਸਿੱਖ ਆਪਣੇ ਰਾਜ-ਭਾਗ ਦੇ ਮਾਲਕ ਬਣੇ ਅਤੇ ਮਹਾਰਾਜਾ ਰਣਜੀਤ ਸਿੰਘ ਨੇ ਚਾਲੀ ਸਾਲ ਰਾਜ ਕਰਕੇ ਦੁਨੀਆ ਨੂੰ ਇਕ ਹਲੇਮੀ ਰਾਜ ਵਰਗਾ ਰਾਜ ਸ਼ਾਸਨ ਦਿੱਤਾ। ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਕਿਹਾ ਕਿ ਸਿੱਖ ਦੁਨੀਆ ਦੇ ਹਰ ਖੇਤਰ ਵਿਚ ਵਿਚਰਦਿਆਂ ਹਮੇਸ਼ਾ ਆਪਣਾ ਮੂੰਹ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਵੱਲ ਰੱਖਦੇ ਰਹੇ ਹਨ, ਪਰ ਰਾਜਨੀਤਕ ਲੋਕਾਂ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਵੱਲ ਪਿੱਠ ਕਰਕੇ ਦਿੱਲੀ ਵੱਲ ਮੂੰਹ ਕੀਤਾ ਹੋਇਆ ਹੈ, ਜਿਸ ਕਾਰਨ ਸਿੱਖਾਂ ਦੀ ਆਪਣੀ ਰਾਜਨੀਤੀ ਕਮਜ਼ੋਰ ਪੈ ਰਹੀ ਹੈ। ਉਨ੍ਹਾਂ ਕਿਹਾ ਕਿ ਜੇਕਰ ਮੁੜ ਸਿੱਖ ਰਾਜਨੀਤਕ ਲੋਕ ਆਪਣਾ ਮੂੰਹ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਵੱਲ ਕਰ ਲੈਣ ਤਾਂ ਸਿੱਖ ਮੁੜ ਰਾਜ ਭਾਗ ਦੇ ਮਾਲਕ ਜ਼ਰੂਰ ਬਣਨਗੇ। ਉਨ੍ਹਾਂ ਸਿੱਖ ਸਿਧਾਂਤਾਂ, ਪਰੰਪਰਾਵਾਂ ਤੇ ਮਰਿਆਦਾ 'ਤੇ ਪਹਿਰਾ ਦੇਣ ਦੀ ਲੋੜ 'ਤੇ ਜ਼ੋਰ ਦਿੰਦਿਆਂ ਆਖਿਆ ਕਿ ਜਦੋਂ ਅਸੀਂ ਸਿਧਾਂਤਕ ਤੌਰ 'ਤੇ ਪਰਪੱਕ ਹੋਵਾਂਗੇ ਤਾਂ ਅਕਾਲ ਪੁਰਖ ਦਾ ਹਥ ਸਾਡੇ ਸੀਸ 'ਤੇ ਰਹੇਗਾ। ਸਾਨੂੰ ਅੱਜ ਕੌਮੀ ਤੌਰ 'ਤੇ ਖੁਆਰੀਆਂ ਵਿਚੋਂ ਨਿਕਲਣ ਲਈ ਗੁਰੂ ਸਿਧਾਂਤਾਂ 'ਤੇ ਪਹਿਰਾ ਦਿੰਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਛਤਰ ਸਾਇਆ ਹੇਠ ਇਕੱਤਰ ਹੋਣ ਦੀ ਲੋੜ ਹੈ।

ਇਸ ਮੌਕੇ ਉਨ੍ਹਾਂ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਦਰਸ਼ਨਾਂ ਲਈ ਆਉਣ ਵਾਲੀ ਸੰਗਤ ਨੂੰ ਵੀ ਸ੍ਰੀ ਦਰਬਾਰ ਸਾਹਿਬ ਸਮੂਹ ਵਿਚ ਵਿਚਰਦਿਆਂ ਮਰਿਆਦਾ ਦਾ ਖਿਆਲ ਰੱਖਣ ਦੀ ਵੀ ਹਦਾਇਤ ਕੀਤੀ। ਉਨ੍ਹਾਂ ਕਿਹਾ ਕਿ ਸ਼ਰਧਾਲੂ ਸ੍ਰੀ ਦਰਬਾਰ ਸਾਹਿਬ ਵਿਖੇ ਮਰਿਆਦਾ ਨੂੰ ਮੁੱਖ ਰੱਖਦਿਆਂ ਆਪਣੇ ਫੋਨ ਬੰਦ ਰੱਖਣ। ਇਸ ਦੇ ਨਾਲ ਹੀ ਉਨ੍ਹਾਂ ਖਾਸ ਤੌਰ 'ਤੇ ਇਹ ਵੀ ਕਿਹਾ ਕਿ ਇੱਥੇ ਨਤਮਸਤਕ ਹੋਣ ਵਾਲੇ ਕਲਾਕਾਰ ਇਸ ਪਾਵਨ ਅਸਥਾਨ ਨੂੰ ਫਿਲਮਾਂ ਦੀ ਪ੍ਰਮੋਸ਼ਨ ਲਈ ਨਾ ਵਰਤਣ ਬਲਕਿ ਇੱਥੋਂ ਆਤਮਿਕ ਸ਼ਾਂਤੀ ਹਾਸਲ ਕਰਨ। ਉਨ੍ਹਾਂ ਸ੍ਰੀ ਦਰਬਾਰ ਸਾਹਿਬ ਸਮੂਹ ਅੰਦਰ ਅਰਦਾਸ ਵੇਲੇ ਵੀ ਸੰਗਤਾਂ ਨੂੰ ਇਕਾਗਰਚਿਤ ਹੋ ਕੇ ਖੜ੍ਹੇ ਹੋਣ ਦੀ ਤਾਕੀਦ ਕੀਤੀ ਤਾਂ ਜੋ ਪੁਰਾਤਨ ਮਰਿਆਦਾ ਕਾਇਮ ਰਹਿ ਸਕੇ।

ਇਸੇ ਦੌਰਾਨ ਮੀਡੀਆ ਨਾਲ ਗੱਲ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਿੱਖ ਅੰਦਰ ਮੀਰੀ-ਪੀਰੀ ਦੇ ਸਿਧਾਂਤ ਨੂੰ ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਨੇ ਉਭਾਰਿਆ ਸੀ ਜਿਸ ਨੂੰ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਨੇ ਸ੍ਰੀ ਅਕਾਲ ਤਖ਼ਤ ਸਾਹਿਬ

ਦੀ ਸਥਾਪਨਾ ਦੇ ਨਾਲ-ਨਾਲ ਮੀਰੀ-ਪੀਰੀ ਦੀਆਂ ਦੋ ਕਿਰਪਾਨਾਂ ਧਾਰਨ ਕਰਕੇ ਸਿੱਖ ਜੀਵਨ ਜਾਚ ਦਾ ਇੱਕ ਅਹਿਮ ਹਿੱਸਾ ਬਣਾ ਦਿੱਤਾ। ਉਨ੍ਹਾਂ ਕਿਹਾ ਕਿ ਸਿੱਖੀ ਅੰਦਰ ਧਰਮ ਅਤੇ ਰਾਜਨੀਤੀ ਦਾ ਸੁਮੇਲ ਅਤਿ ਅਹਿਮ ਹੈ ਜਿਸ ਵਿੱਚ ਧਰਮ ਨੂੰ ਪ੍ਰਮੁੱਖਤਾ ਹੈ। ਐਡਵੋਕੇਟ ਧਾਮੀ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਸਥਾਪਨਾ ਦਿਵਸ ਦੀ ਕੌਮ ਨੂੰ ਵਧਾਈ ਦਿੰਦਿਆਂ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰੂ ਸਾਹਿਬਾਨ ਦੇ ਸਿਧਾਂਤਾਂ ਨਾਲ ਜੁੜ ਕੇ ਪੰਥਕ ਸ਼ਕਤੀ ਨੂੰ ਮਜ਼ਬੂਤ ਕੀਤਾ ਜਾਵੇ। ਉਨ੍ਹਾਂ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਸਮੇਂ-ਸਮੇਂ ਜਰਵਾਣਿਆਂ ਵੱਲੋਂ ਕੀਤੇ ਗਏ ਹਮਲਿਆਂ ਦੀ ਗੱਲ ਕਰਦਿਆਂ ਆਖਿਆ ਕਿ ਇਹ ਅਕਾਲ ਦਾ ਤਖ਼ਤ ਹੈ ਜਿਸ ਨੂੰ ਢਾਹੁਣ ਦੇ ਮਕਸਦ ਨਾਲ ਆਏ ਲੋਕਾਂ ਨੂੰ ਹਮੇਸ਼ਾ ਮੂੰਹ ਦੀ ਖਾਣੀ ਪਈ ਜਦਕਿ ਅਕਾਲ ਦੇ ਇਸ ਸੱਚੇ ਤਖ਼ਤ ਦੀ ਹੋਂਦ-ਹਸਤੀ ਸਦੀਵੀ ਹੈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਹੈੱਡ ਗ੍ਰੰਥੀ ਗਿਆਨੀ ਗੁਰਮੁੱਖ ਸਿੰਘ ਤੇ ਗਿਆਨੀ ਮਲਕੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਪ੍ਰੀਤਪਾਲ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਸ. ਮਨਜੀਤ ਸਿੰਘ ਤਲਵੰਡੀ, ਸ. ਹਰਭਜਨ ਸਿੰਘ ਵਕਤਾ, ਸ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਨਰਿੰਦਰ ਸਿੰਘ, ਸ. ਸਤਨਾਮ ਸਿੰਘ ਰਿਆੜ, ਸ. ਜਗਤਾਰ ਸਿੰਘ, ਸ. ਜਸਪਾਲ ਸਿੰਘ, ਸ. ਰਜਿੰਦਰ ਸਿੰਘ ਰੂਬੀ, ਸ. ਬਿਕਰਮਜੀਤ ਸਿੰਘ ਝੰਗੀ, ਸ. ਯੁਵਰਾਗ ਸਿੰਘ, ਸ. ਗੁਰਤਿੰਦਰਪਾਲ ਸਿੰਘ, ਕਥਾਵਾਚਕ ਗਿਆਨੀ ਜਸਵਿੰਦਰ ਸਿੰਘ ਸ਼ਹੂਰ ਅਤੇ ਸੰਗਤਾਂ ਮੌਜੂਦ ਸਨ।੨੯ ਜੂਨ

# ਮਹਾਰਾਜਾ ਰਣਜੀਤ ਸਿੰਘ ਦੀ ਬਰਸੀ ਸਬੰਧੀ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਹੋਇਆ ਸਮਾਗਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ਼ੇਰੇ ਪੰਜਾਬ ਮਹਾਰਾਜਾ ਰਣਜੀਤ ਸਿੰਘ ਦੀ ਬਰਸੀ ਸਬੰਧੀ ਸਮਾਗਮ ਕਰਵਾਇਆ ਗਿਆ। ਇਸ ਸਮੇਂ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਜਗਤਾਰ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ। ਅਰਦਾਸ ਭਾਈ ਸਰਵਨ ਸਿੰਘ ਨੇ ਕੀਤੀ ਅਤੇ ਸੰਗਤ ਨੂੰ ਪਾਵਨ ਹੁਕਮਨਾਮਾ ਭਾਈ ਵਿਸ਼ਾਲ ਸਿੰਘ ਕਥਾਵਾਚਕ ਨੇ ਸਰਵਣ ਕਰਵਾਇਆ। ਉਨ੍ਹਾ ਸੰਗਤ ਨਾਲ ਮਹਾਰਾਜਾ ਰਣਜੀਤ ਸਿੰਘ ਦੇ ਜੀਵਨ ਇਤਿਹਾਸ ਬਾਰੇ ਵਿਚਾਰਾਂ ਕੀਤੀਆਂ। ਭਾਈ ਵਿਸ਼ਾਲ ਸਿੰਘ ਨੇ ਕਿਹਾ ਕਿ ਸ਼ੇਰੇ ਪੰਜਾਬ ਮਹਾਰਾਜਾ ਰਣਜੀਤ ਸਿੰਘ ਆਪਣੇ ਰਾਜ ਵਿਚ ਹਰ ਧਰਮ ਦੇ ਲੋਕਾਂ ਦੀ ਮਦਦ ਕਰਦੇ ਸਨ ਅਤੇ ਉਨ੍ਹਾ ਦੇ ਰਾਜ ਅੰਦਰ ਸਭ ਨੂੰ ਧਾਰਮਿਕ ਅਜ਼ਾਦੀ ਦਾ ਅਧਿਕਾਰ ਪ੍ਰਾਪਤ ਸੀ। ਇਹੀ ਕਾਰਨ ਹੈ ਕਿ ਮਹਾਰਾਜਾ ਰਣਜੀਤ ਸਿੰਘ ਵੱਲੋਂ ਕੀਤੇ ਕਾਰਜਾਂ ਨੂੰ ਅੱਜ ਵੀ ਦੁਨੀਆ ਯਾਦ ਕਰਦੀ ਹੈ। ਸਮਾਗਮ ਮੌਕੇ ਸ੍ਰੀ ਦਰਬਾਰ ਸਾਹਿਬ ਦੇ ਜਨਰਲ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਧਰਮ ਪ੍ਰਚਾਰ ਕਮੇਟੀ ਦੇ ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਸਤਨਾਮ ਸਿੰਘ ਰਿਆੜ, ਵਧੀਕ ਮੈਨੇਜਰ ਸ. ਬਿਕਰਮਜੀਤ ਸਿੰਘ, ਸ. ਜੁਗਰਾਜ ਸਿੰਘ, ਮੀਤ ਮੈਨੇਜਰ ਸ. ਗੁਰਿੰਦਰਪਾਲ ਸਿੰਘ ਅਤੇ ਸੰਗਤਾਂ ਹਾਜ਼ਰ ਸਨ।੨੯ ਜੂਨ

# ਸ਼੍ਰੋਮਣੀ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ ਦੇ ਪਿਤਾ ਸ. ਕਿਰਪਾਲ ਸਿੰਘ ਦੇ ਚਲਾਣੇ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼੍ਰੋਮਣੀ ਕਮੇਟੀ ਮੈਂਬਰ ਅਤੇ ਸਾਬਕਾ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ ਦੇ ਪਿਤਾ ਸ. ਕਿਰਪਾਲ ਸਿੰਘ ਭਿੱਟੇਵੱਡ ਦੇ ਅਕਾਲ ਚਲਾਣਾ ਕਰ ਜਾਣ 'ਤੇ ਗਹਿਰੇ ਦੁੱਖ ਦਾ ਇਜ਼ਹਾਰ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸਮਾਜ ਅੰਦਰ ਪਿਤਾ ਦਾ ਰਿਸ਼ਤਾ ਵੱਡੀ ਅਹਿਮੀਅਤ ਵਾਲਾ ਹੁੰਦਾ ਹੈ ਅਤੇ ਸ. ਕਿਰਪਾਲ ਸਿੰਘ ਦੇ ਅਕਾਲ ਚਲਾਣੇ ਨਾਲ ਪਰਿਵਾਰ ਨੂੰ ਵੱਡਾ ਘਾਟਾ ਪਿਆ ਹੈ। ਉਨ੍ਹਾਂ ਕਰਤਾ ਪੁਰਖ ਅੱਗੇ ਅਰਦਾਸ ਕੀਤੀ ਕਿ ਵਿਛੜੀ ਰੂਹ ਨੂੰ ਆਪਣੇ ਚਰਣਾਂ ਵਿਚ ਨਿਵਾਸ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬੱਲ ਬਖਸ਼ਿਸ਼ ਕਰਨ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਵਿਦਿਆ ਸ. ਸੁਖਮਿੰਦਰ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੇ ਸਿੰਘ, ਸ. ਤੇਜਿੰਦਰ ਸਿੰਘ ਪੱਡਾ ਤੇ ਸ. ਪ੍ਰੀਤਪਾਲ ਸਿੰਘ ਨੇ ਵੀ ਸ. ਸੁਰਜੀਤ ਸਿੰਘ ਭਿੱਟੇਵੱਡ ਸਿੰਘ ਤੇ ਪਰਿਵਾਰ ਨਾਲ ਦੁੱਖ ਪ੍ਰਗਟ ਕਰਦਿਆਂ ਵਿਛੜੀ ਰੂਹ ਨਮਿਤ ਅਰਦਾਸ ਕੀਤੀ।

੨੮ ਜੂਨ

# ਰਾਜਸਥਾਨ 'ਚ ਸਿੱਖ ਬੱਚਿਆਂ ਨੂੰ ਕਕਾਰ ਪਹਿਨਣ ਕਰਕੇ ਪ੍ਰੀਖਿਆ ਵਿਚ ਨਾ ਬੈਠਣ ਦੇਣ ਦਾ ਮਾਮਲਾ

## ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਆਦੇਸ਼ਾਂ ਤੇ ਸਿੱਖ ਆਗੂਆਂ ਦਾ ਵਫਦ ਸ੍ਰੀ ਗੰਗਾਨਗਰ ਦੇ ਡਿਪਟੀ ਕਮਿਸ਼ਨਰ ਨੂੰ ਮਿਲਿਆ

ਅੰਮ੍ਰਿਤਸਰ- ਬੀਤੇ ਦਿਨੀ ਜੋਧਪੁਰ ਵਿਖੇ ਹੋਏ ਜੁਡੀਸ਼ੀਅਲ ਸੇਵਾਵਾਂ ਦੇ ਮੁਕਾਬਲਾ ਪੇਪਰ ਵਿੱਚ ਗੁਰਸਿੱਖ ਲੜਕੀ ਐਡਵੋਕੇਟ ਅਰਮਨਜੋਤ ਕੌਰ ਅਤੇ ਹੋਰ ਸਿੱਖ ਬੱਚਿਆਂ ਨੂੰ ਕਿਰਪਾਨ ਪਹਿਨ ਕੇ ਪ੍ਰੀਖਿਆ ਕੇਂਦਰ ਵਿੱਚ ਜਾਣ ਤੋਂ ਰੋਕ ਦਿੱਤੇ ਜਾਣ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਆਦੇਸ਼ਾਂ ਤੇ ਰਾਜਸਥਾਨ ਅੰਦਰ ਧਰਮ ਪ੍ਰਚਾਰ ਲਹਿਰ ਲਈ ਸਰਗਰਮ ਆਗੂ ਸ. ਤੇਜਿੰਦਰ ਪਾਲ ਸਿੰਘ ਟਿੰਮਾ ਦੀ ਅਗਵਾਈ ਹੇਠ ਰਾਜਸਥਾਨ ਦੀਆਂ ਸਿੱਖ ਜੱਥੇਬੰਦੀਆਂ ਨੇ ਸ੍ਰੀ ਗੰਗਾਨਗਰ ਜਿਲ੍ਹੇ ਦੇ ਡਿਪਟੀ ਕਮਿਸ਼ਨਰ ਨਾਲ ਮੁਲਾਕਾਤ ਕਰਕੇ ਰੋਸ ਪ੍ਰਗਟ ਕੀਤਾ। ਸਿੱਖ ਆਗੂਆਂ ਨੇ ਕਿਹਾ ਕਿ ਜਦੋਂ ਮੁਗਲ ਸ਼ਾਸਕ ਔਰੰਗਜ਼ੇਬ ਨੇ ਹਿੰਦੂਆਂ ਦੇ ਜਨੇਊ ਜਬਰੀ ਉਤਾਰਨ ਦੇ ਹੁਕਮ ਜਾਰੀ ਕੀਤੇ ਸਨ ਤਾਂ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਨੇ ਹਿੰਦੂਆਂ ਦੀ ਧਾਰਮਿਕ ਅਜ਼ਾਦੀ ਲਈ ਚਾਂਦਨੀ ਚੌਕ ਦਿੱਲੀ ਵਿੱਚ ਆਪਣੀ ਸ਼ਹਾਦਤ ਦਿੱਤੀ ਸੀ, ਜਿਸ ਨੂੰ ਸਰਕਾਰ ਨੂੰ ਕਦੇ ਵੀ ਭੁੱਲਣਾ ਨਹੀਂ ਚਾਹੀਦਾ।

ਸਿੱਖ ਆਗੂਆਂ ਨੇ ਕਿਹਾ ਕਿ ਕਿਸੇ ਵੀ ਤਰ੍ਹਾਂ ਦੀ ਪ੍ਰੀਖਿਆ ਵਿਚ ਬੈਠਣਾ ਹਰ ਬੱਚੇ ਦਾ ਮੌਲਿਕ

ਅਧਿਕਾਰ ਹੈ ਅਤੇ ਸਿੱਖ ਬੱਚਿਆਂ ਨੂੰ ਕਕਾਰ ਪਹਿਨਣ ਕਰਕੇ ਪ੍ਰੀਖਿਆ ਸਥਾਨ 'ਤੇ ਬੈਠਣ ਤੋਂ ਰੋਕ ਕੇ ਰਾਜਸਥਾਨ ਦੀ ਭਾਜਪਾ ਸਰਕਾਰ ਸਿੱਖਾਂ ਦੀ ਧਾਰਮਿਕ ਆਜ਼ਾਦੀ ਨੂੰ ਕੁਚਲਣ ਦੀ ਕੋਝੀ ਕੋਸ਼ਿਸ਼ ਕਰ ਰਹੀ ਹੈ। ਸਰਕਾਰ ਨੂੰ ਸਵਿਧਾਨ ਅੰਦਰ ਸਿੱਖਾਂ ਨੂੰ ਮਿਲੇ ਅਧਿਕਾਰਾਂ ਦਾ ਜਰੂਰ ਖਿਆਲ ਰੱਖਣਾ ਚਾਹੀਦਾ ਹੈ। ਸਿੱਖ ਜਥੇਬੰਦੀਆਂ ਨੇ ਇਸ ਦੇ ਰੋਸ ਵਜੋਂ ਪ੍ਰਦਰਸ਼ਨ ਵੀ ਕੀਤਾ। ਇਸ ਦੇ ਨਾਲ ਹੀ ਬਾਰ ਐਸੋਸੀਏਸ਼ਨ ਨੇ ਵੀ ਆਪਣਾ ਕੰਮਕਾਜ ਠੱਪ ਕਰਕੇ ਸ੍ਰੀ ਗੰਗਾਨਗਰ ਦੇ ਡਿਪਟੀ ਕਮਿਸ਼ਨਰ ਨੂੰ ਮੰਗ ਪੱਤਰ ਦੇ ਕੇ ਰੋਸ ਪ੍ਰਗਟ ਕੀਤਾ।

ਇਸ ਮੌਕੇ ਸ. ਤੇਜਿੰਦਰ ਪਾਲ ਸਿੰਘ ਟਿੰਮਾ ਤੋਂ ਇਲਾਵਾ ਸ੍ਰੀ ਬਿਜੈ ਚਾਵਲਾ ਪ੍ਰਧਾਨ ਬਾਰ ਐਸੋਸੀਏਸ਼ਨ, ਐਡਵੋਕੇਟ ਸ. ਲਖਬੀਰ ਸਿੰਘ ਮਾਨ, ਸ. ਹਿੰਮਤ ਸਿੰਘ ਜੁਨੇਜਾ, ਸ੍ਰੀ ਉਮਾ ਸ਼ੰਕਰ ਵਰਮਾ, ਸ. ਬਲਕਰਨ ਸਿੰਘ ਬਰਾੜ, ਸ. ਪਵਨਪ੍ਰੀਤ ਸਿੰਘ ਭਾਟੀਆ, ਸ. ਅਰਵਿੰਦਰ ਸਿੰਘ ਗਿੱਲ, ਸ੍ਰੀ ਅਮਨ ਪ੍ਰਕਾਸ਼, ਸ. ਅਜੀਤ ਸਿੰਘ ਟੱਕਰ, ਸ. ਗੁਰਮੀਤ ਸਿੰਘ ਟੱਕਰ, ਸ. ਅਰਵਿੰਦਰਪਾਲ ਸਿੰਘ, ਸ. ਗੁਰਵਿੰਦਰ ਸਿੰਘ ਧਾਲੀਵਾਲ, ਬਾਰ ਐਸੋਸੀਏਸ਼ਨ ਤੋਂ ਸ. ਸਤਵਿੰਦਰ ਸਿੰਘ ਚਾਹਲ, ਸ. ਗੁਰਸ਼ਰਨ ਸਿੰਘ, ਸ. ਇਕਬਾਲ ਸਿੰਘ, ਸ. ਹਰਨਾਮ ਸਿੰਘ, ਸ. ਗੁਰਦਿੱਤ ਸਿੰਘ, ਸ. ਰਾਕੇਸ਼ ਸਿੰਘ ਟਿਕੈਤ ਹਾਜ਼ਰ ਸਨ।

੨੮ ਜੂਨ

# ਸ਼੍ਰੋਮਣੀ ਕਮੇਟੀ ਵੱਲੋਂ ਫਫੜੇ ਭਾਈਕੇ ਵਿਖੇ ਵਿਸ਼ਾਲ ਗੁਰਮਤਿ ਸਮਾਗਮ 'ਚ 3200 ਬੱਚਿਆਂ ਨੇ ਕੀਤੀ ਸ਼ਮੂਲੀਅਤ

## ਬੱਚਿਆਂ ਨੂੰ ਸਿੱਖ ਵਿਰਸੇ ਨਾਲ ਜੋੜਨ ਲਈ ਸ਼੍ਰੋਮਣੀ ਕਮੇਟੀ ਦਾ ਉਪਰਾਲਾ ਸ਼ਲਾਘਾਯੋਗ- ਗਿਆਨੀ ਹਰਪ੍ਰੀਤ ਸਿੰਘ

## ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਤੇ ਸ. ਗੁਰਪ੍ਰੀਤ ਸਿੰਘ ਝੱਬਰ ਨੇ ਗੁਰਮਤਿ ਮੁਕਾਬਲਿਆਂ 'ਚ ਅਵੱਲ ਆਏ ਬੱਚਿਆਂ ਨੂੰ ਕੀਤਾ ਸਨਮਾਨਿਤ

ਮਾਨਸਾ/ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਮਾਨਸਾ ਜ਼ਿਲ੍ਹੇ ਦੇ ਹਲਕਾ ਜੋਗਾ ਦੇ ਮੈਂਬਰ ਸ. ਗੁਰਪ੍ਰੀਤ ਸਿੰਘ ਝੱਬਰ ਦੇ ਯਤਨਾਂ ਨਾਲ ਪਿਛਲੇ ਇਕ ਮਹੀਨੇ ਤੋਂ ਵੱਖ-ਵੱਖ ਪਿੰਡਾਂ ਵਿਚ ਲਗਾਏ ਗਏ ਗੁਰਮਤਿ ਕੈਂਪਾਂ ਵਿਚ ਭਾਗ ਲੈਣ ਵਾਲੇ ਬੱਚਿਆਂ ਦਾ ਸਨਮਾਨ ਸਮਾਰੋਹ ਗੁਰਦੁਆਰਾ ਭਾਈ ਬਹਿਲੋ ਜੀ ਫਫੜੇ ਭਾਈਕੇ ਵਿਖੇ ਆਯੋਜਤ ਕੀਤਾ ਗਿਆ। ਇਸ ਮੁੱਖ ਸਮਾਗਮ ਵਿਚ ੫੪ ਪਿੰਡਾਂ ਤੋਂ ਕੈਂਪ ਲਗਾ ਕੇ ਆਏ ੩੨੦੦ ਤੋਂ ਵੱਧ ਬੱਚਿਆਂ ਦੇ ਸ਼ਮੂਲੀਅਤ ਕੀਤੀ ਅਤੇ ਵੱਖ-ਵੱਖ ਧਾਰਮਿਕ ਮੁਕਾਬਲਿਆਂ ਵਿਚ ਭਾਗ ਲਿਆ। ਇਸ ਮੌਕੇ ਉਨ੍ਹਾਂ ੫੪੦ ਬੱਚਿਆਂ ਦਾ ਗੁਰਮਤਿ ਸਬੰਧੀ ਲਿਖਤੀ ਪੇਪਰ ਵੀ ਲਿਆ ਗਿਆ, ਜੋ ਪਿੰਡਾਂ ਵਿਚ ਲੱਗੇ ਗੁਰਮਤਿ ਕੈਂਪਾਂ ਦੌਰਾਨ ਅਵੱਲ ਆਏ ਸਨ। ਇਹ ਕੈਂਪ ਸ੍ਰੀ ਗੁਰੂ ਅਮਰਦਾਸ ਜੀ ਦੇ ੪੫੦ ਸਾਲਾ ਜੋਤੀ ਜੋਤਿ ਦਿਵਸ ਨੂੰ ਸਮਰਪਿਤ ਲਗਾਏ ਗਏ ਸਨ।

ਸਨਮਾਨ ਸਮਾਰੋਹ ਮੌਕੇ ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਵਿਸ਼ੇਸ਼ ਤੌਰ 'ਤੇ ਸ਼ਮੂਲੀਅਤ ਕੀਤੀ। ਉਨ੍ਹਾਂ ਸਮਾਗਮ ਮੌਕੇ ਸੰਬੋਧਨ ਕਰਦਿਆਂ ਕਿਹਾ ਕਿ ਗੁਰਬਾਣੀ ਦੀ ਸਿੱਖਿਆ ਦਾ ਮਨੁੱਖੀ ਜੀਵਨ ਲਈ ਵੱਡਾ ਮਹੱਤਵ ਹੈ ਅਤੇ ਖੁਸ਼ੀ ਦੀ ਗੱਲ ਹੈ ਕਿ ਗੁਰਮਤਿ ਕੈਂਪਾਂ ਵਿਚ ਸਿੱਖਿਆ ਲੈ ਕੇ ਬੱਚੇ ਅੱਗੇ ਸਮਾਜ ਨੂੰ ਵੀ ਆਪਣੇ ਸ਼ਾਨਾਂਮੱਤੇ ਇਤਿਹਾਸ ਨਾਲ ਜੋੜਨ ਦਾ ਉਪਰਾਲਾ ਕਰ ਰਹੇ ਹਨ। ਉਨ੍ਹਾਂ ਬੱਚਿਆਂ ਨੂੰ ਸਿੱਖ ਵਿਰਸੇ ਨਾਲ ਜੋੜਨ ਲਈ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਹਲਕਾ ਜੋਗਾ ਦੇ ਮੈਂਬਰ ਸ. ਗੁਰਪ੍ਰੀਤ ਸਿੰਘ ਝੱਬਰ, ਅੰਤ੍ਰਿੰਗ ਮੈਂਬਰ ਦੇ

ਉਪਰਾਲੇ ਦੀ ਸ਼ਲਾਘਾ ਕੀਤੀ ਅਤੇ ਅਜਿਹੇ ਕੈਂਪ ਹਰ ਹਲਕੇ ਵਿਚ ਲਗਾਉਣ ਲਈ ਯਤਨਸ਼ੀਲ ਹੋਣ ਲਈ ਕਿਹਾ।

ਇਸ ਤੋਂ ਪਹਿਲਾਂ ਸ਼੍ਰੋਮਣੀ ਕਮੇਟੀ ਅੰਤ੍ਰਿੰਗ ਮੈਂਬਰ ਸ. ਗੁਰਪ੍ਰੀਤ ਸਿੰਘ ਝੱਬਰ ਨੇ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਤੇ ਪ੍ਰਮੁੱਖ ਸ਼ਖ਼ਸੀਅਤਾਂ ਦਾ ਸਵਾਗਤ ਕੀਤਾ ਅਤੇ ਕੈਂਪ ਵਿਚ ਸਹਿਯੋਗ ਦੇਣ ਵਾਲੇ ਗ੍ਰੰਥੀ ਸਿੰਘਾਂ, ਹਲਕਾ ਨਿਵਾਸੀਆਂ ਅਤੇ ਕੈਂਪ 'ਚ ਸ਼ਾਮਲ ਰਹੇ ਬੱਚਿਆਂ ਦਾ ਵਿਸ਼ੇਸ਼ ਤੌਰ 'ਤੇ ਧੰਨਵਾਦ ਕੀਤਾ। ਉਨ੍ਹਾਂ ਕਿਹਾ ਕਿ ਇਹ ਕਾਰਜ ਲਗਾਤਾਰ ਜਾਰੀ ਰੱਖਿਆ ਜਾਵੇਗਾ ਅਤੇ ਇਸ ਦੇ ਨਾਲ ਹੀ ਸਮੇਂ-ਸਮੇਂ 'ਤੇ ਹਲਕੇ ਦੇ ਸਕੂਲਾਂ ਅੰਦਰ ਧਰਮ ਪ੍ਰਚਾਰ ਕਮੇਟੀ ਦੇ ਪ੍ਰਚਾਰਕ ਜਥੇ ਭੇਜ ਕੇ ਗੁਰਮਤਿ ਬਾਰੇ ਜਾਣਕਾਰੀ ਦਿੱਤੀ ਜਾਂਦੀ ਰਹੇਗੀ।

ਸਮਾਗਮ ਸਮੇਂ ਵੱਖ-ਵੱਖ ਮੁਕਾਬਲਿਆਂ ਅਤੇ ਲਈ ਗਈ ਧਾਰਮਿਕ ਪ੍ਰੀਖਿਆ ਵਿੱਚੋਂ ਅੱਵਲ ਆਏ ਬੱਚਿਆਂ ਨੂੰ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਸ. ਗੁਰਪ੍ਰੀਤ ਸਿੰਘ ਝੱਬਰ, ਬੀਬੀ ਜਸਪਾਲ ਕੌਰ, ਮੈਬਰ ਸ. ਸੁਰਜੀਤ ਸਿੰਘ ਰਾਏਪੁਰ, ਬੀਬੀ ਜੋਗਿੰਦਰ ਕੌਰ ਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੇ ਇਨਾਮ ਵਜੋਂ ਸਾਈਕਲ ਦੇ ਕੇ ਸਨਮਾਨਿਤ ਕੀਤਾ। ਇਸ ਤੋਂ ਇਲਾਵਾ ਕੈਂਪਾਂ ਦੌਰਾਨ ਭਾਗ ਲੈਣ ਵਾਲੇ ਬੱਚਿਆਂ ਨੂੰ ਵੀ ਮੈਡਲ, ਸਨਮਾਨ ਪੱਤਰ ਦੇ ਕੇ ਸਨਮਾਨ ਦਿੱਤਾ ਗਿਆ। ਇਸ ਮੌਕੇ ਗਤਕਾ ਟੀਮਾਂ ਵੱਲੋਂ ਗੱਤਕੇ ਦੇ ਜੌਹਰ ਵੀ ਵਿਖਾਏ।

ਇਸ ਦੌਰਾਨ ਗੁਰਦੁਆਰਾ ਸਾਹਿਬ ਵਿਖੇ ਤਿਆਰ ਕੀਤੀ ਗਈ ਡਿਉੜੀ ਦਾ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਉਦਘਾਟਨ ਕੀਤਾ ਗਿਆ।

ਇਸ ਮੌਕੇ ਸ. ਗੁਰਮੇਲ ਸਿੰਘ ਫਫੜੇ ਜਿਲ੍ਹਾ ਪ੍ਰਧਾਨ ਸ਼੍ਰੋਮਣੀ ਅਕਾਲੀ ਦਲ, ਸ. ਹਰਦੇਵ ਸਿੰਘ ਬਾਦਲ ਪ੍ਰਧਾਨ ਲੋਕਲ ਗੁਰਦੁਆਰਾ ਪ੍ਰਬੰਧਕ ਕਮੇਟੀ, ਸ. ਸੁਖਦੇਵ ਸਿੰਘ ਮੀਤ ਪ੍ਰਧਾਨ, ਸ. ਬਲਜੀਤ ਸਿੰਘ ਅਤਲਾ, ਸ. ਨਵਤੇਜ ਸਿੰਘ, ਤਖ਼ਤ ਸ੍ਰੀ ਦਮਦਮਾ ਸਾਹਿਬ ਦੇ ਮੈਨੇਜਰ ਸ. ਰਣਜੀਤ ਸਿੰਘ, ਮੈਨੇਜਰ ਸ. ਅਜੈਬ ਸਿੰਘ ਜੋਗਾ, ਸ. ਸੋਹਣ ਸਿੰਘ, ਇੰਚਾਰਜ ਸ. ਭੋਲਾ ਸਿੰਘ, ਸਹਾਇਕ ਇੰਚਾਰਜ ਸ. ਜਸਬੀਰ ਸਿੰਘ ਜੱਸੀ ਲੌਂਗੋਵਾਲ, ਪ੍ਰਿੰਸੀਪਲ ਜਸਵਿੰਦਰ ਸਿੰਘ, ਬਾਬਾ ਸੁਖਦੇਵ ਸਿੰਘ, ਪ੍ਰਚਾਰਕ ਭਾਈ ਅਮਰੀਕ ਸਿੰਘ, ਭਾਈ ਸਵਿੰਦਰ ਸਿੰਘ, ਭਾਈ ਗੁਰਪ੍ਰੀਤ ਸਿੰਘ ਅਤੇ ਵੱਡੀ ਗਿਣਤੀ ਵਿਚ ਬੱਚੇ ਮੌਜੂਦ ਸਨ।

੨੯ ਜੂਨ

# ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਮੌਕੇ ਪਾਕਿਸਤਾਨ ਜਾਣ ਵਾਲੇ ਸ਼ਰਧਾਲੂਆਂ ਤੋਂ ਸ਼੍ਰੋਮਣੀ ਕਮੇਟੀ ਨੇ ਪਾਸਪੋਰਟ ਮੰਗੇ

ਅੰਮ੍ਰਿਤਸਰ- ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਦਾ ਪ੍ਰਕਾਸ਼ ਪੁਰਬ ਮਨਾਉਣ ਲਈ ਸ਼੍ਰੋਮਣੀ ਕਮੇਟੀ ਵੱਲੋਂ ਸਿੱਖ ਸ਼ਰਧਾਲੂਆਂ ਦਾ ਜਥਾ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਪਾਕਿਸਤਾਨ ਵਿਖੇ ਨਵੰਬਰ ੨੦੨੪ ਵਿਚ ਭੇਜਿਆ ਜਾਵੇਗਾ। ਇਸ ਸਬੰਧ ਵਿਚ ਸ਼੍ਰੋਮਣੀ ਕਮੇਟੀ ਵੱਲੋਂ ਵੀਜ਼ਾ ਪ੍ਰਕਿਰਿਆ ਸ਼ੁਰੂ ਕੀਤੀ ਗਈ ਹੈ, ਜਿਸ ਤਹਿਤ ਸ਼ਰਧਾਲੂ ਆਪਣੇ ਪਾਸਪੋਰਟ ੧੦ ਅਗਸਤ ੨੦੨੪ ਤੱਕ ਜਮ੍ਹਾ ਕਰਵਾ ਸਕਣਗੇ। ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਇਸ ਬਾਰੇ ਜਾਣਕਾਰੀ ਦਿੰਦਿਆਂ ਦੱਸਿਆ ਕਿ ਹਰ ਸਾਲ ਦੀ ਤਰ੍ਹਾਂ ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਮੌਕੇ ਜਥਾ ਪਾਕਿਸਤਾਨ ਭੇਜਿਆ ਜਾਵੇਗਾ। ਉਨ੍ਹਾਂ ਦੱਸਿਆ ਕਿ ਜਿਹੜੇ ਸ਼ਰਧਾਲੂ ਇਸ ਇਤਿਹਾਸਕ ਪੁਰਬ ਮੌਕੇ ਪਾਕਿਸਤਾਨ

ਸਥਿਤ ਗੁਰਦੁਆਰਾ ਪ੍ਰਕਾਸ਼ ਅਸਥਾਨ ਸ੍ਰੀ ਨਨਕਾਣਾ ਸਾਹਿਬ ਸਮੇਤ ਹੋਰ ਗੁਰਧਾਮਾਂ ਦੇ ਦਰਸ਼ਨ ਕਰਨਾ ਚਾਹੁੰਦੇ ਹਨ ਉਹ ਆਪਣੇ ਪਾਸਪੋਰਟ ਸ਼੍ਰੋਮਣੀ ਕਮੇਟੀ ਦੇ ਹਲਕਾ ਮੈਂਬਰ ਦੀ ਸ਼ਿਫਾਰਸ ਸਹਿਤ ੧੦ ਅਗਸਤ ਤੀਕ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਯਾਤਰਾ ਵਿਭਾਗ ਵਿਚ ਭੇਜਣ।

ਸ. ਪ੍ਰਤਾਪ ਸਿੰਘ ਨੇ ਜਾਣਕਾਰੀ ਦਿੱਤੀ ਕਿ ਸ਼ਰਧਾਲੂਆਂ ਲਈ ਪਾਸਪੋਰਟ ਦੇ ਨਾਲ ਪਛਾਣ ਦੇ ਸਬੂਤ ਵਜੋਂ ਅਧਾਰ ਕਾਰਡ ਜਾਂ ਵੋਟਰ ਕਾਰਡ ਦੀ ਫੋਟੋ ਕਾਪੀ ਲਗਾਉਣੀ ਜ਼ਰੂਰੀ ਹੈ। ਉਨ੍ਹਾਂ ਸੰਗਤ ਨੂੰ ਅਪੀਲ ਕੀਤੀ ਕਿ ਉਹ ਸਮੇਂ ਸਿਰ ਆਪਣੇ ਪਾਸਪੋਰਟ ਅਤੇ ਦਸਤਾਵੇਜ਼ ਸ਼੍ਰੋਮਣੀ ਕਮੇਟੀ ਨੂੰ ਦੇਣ ਤਾਂ ਜੋ ਵੀਜ਼ਾ ਪ੍ਰਕਿਰਿਆ ਪੂਰੀ ਕਰਨ ਲਈ ਅਗਲੀ ਕਾਰਵਾਈ ਕੀਤੀ ਜਾ ਸਕੇ।੨੯ ਜੂਨ

# ਰਾਜਸਥਾਨ ਦੀ ਜੁਡੀਸ਼ੀਅਲ ਪ੍ਰੀਖਿਆ 'ਚ ਅੰਮ੍ਰਿਤਧਾਰੀ ਸਿੱਖ ਉਮੀਦਵਾਰਾਂ ਨਾਲ ਵਿਤਕਰਾ ਬੇਹੱਦ ਦੁਖਦਾਈ ਤੇ ਅਨਿਆਂਪੂਰਨ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਰਾਜਸਥਾਨ ਦੇ ਜੋਧਪੁਰ ਵਿਖੇ ਜੁਡੀਸ਼ੀਅਲ ਪ੍ਰੀਖਿਆ ਵਿੱਚ ਵੱਡੀ ਗਿਣਤੀ 'ਚ ਅੰਮ੍ਰਿਤਧਾਰੀ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਖੰਡਤ ਕਰਨ ਵਾਲਿਆਂ ਖਿਲਾਫ ਸਰਕਾਰ ਵੱਲੋਂ ਅਜੇ ਤੱਕ ਕੋਈ ਕਾਰਵਾਈ ਨਾ ਕਰਨ ਨੂੰ ਬੇਹੱਦ ਦੁੱਖਦਾਈ ਅਤੇ ਅਨਿਆਂਪੂਰਨ ਆਖਿਆ ਹੈ। ਉਨ੍ਹਾਂ ਕਿਹਾ ਕਿ ਪਹਿਲਾਂ ਜਲੰਧਰ ਨਿਵਾਸੀ ਗੁਰਸਿੱਖ ਲੜਕੀ ਅਰਮਨਜੋਤ ਕੌਰ ਦੇ ਮਾਮਲੇ ਤੋਂ ਬਾਅਦ ਹੁਣ ਅੰਬਾਲਾ ਛਾਉਣੀ ਦੀ ਇੱਕ ਗੁਰਸਿੱਖ ਲੜਕੀ ਲਖਵਿੰਦਰ ਕੌਰ ਵੱਲੋਂ ਜੋਧਪੁਰ ਜੁਡੀਸ਼ੀਅਲ ਪ੍ਰੀਖਿਆ ਦੇ ਇੱਕ ਕੇਂਦਰ ਉੱਤੇ ਉਸ ਦੇ ਕਕਾਰ ਲੁਹਾਉਣ ਦੇ ਸਾਹਮਣੇ ਆਏ ਮਾਮਲੇ ਨੇ ਰਾਜਸਥਾਨ ਅੰਦਰ ਸਿੱਖਾਂ ਨਾਲ ਕੀਤੇ ਜਾ ਰਹੇ ਵਿਤਕਰੇ ਵਖਰੇਵੇਂ ਨੂੰ ਇੱਕ ਵਾਰ ਫਿਰ ਉਜਾਗਰ ਕੀਤਾ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਇਹ ਵਰਤਾਰਾ ਸਿੱਖ ਸੰਵੇਦਨਾ ਨੂੰ ਸੱਟ ਮਾਰਨ ਵਾਲਾ ਹੈ ਜਿਸ ਪ੍ਰਤੀ ਰਾਜਸਥਾਨ ਸਰਕਾਰ ਦੀ ਜਿੰਮੇਵਾਰੀ ਬਣਦੀ ਹੈ ਕਿ ਉਹ ਦੋਸ਼ੀ ਅਧਿਕਾਰੀਆਂ ਖਿਲਾਫ ਕਰੜੀ ਕਾਰਵਾਈ ਕਰੇ, ਪਰੰਤੂ ਦੁੱਖ ਦੀ ਗੱਲ ਹੈ ਕਿ ਸਿੱਖ ਕੌਮ ਵੱਲੋਂ ਲਗਾਤਾਰ ਪ੍ਰਗਟਾਏ ਜਾ ਰਹੇ ਇਤਰਾਜ਼ ਮਗਰੋਂ ਵੀ ਸਰਕਾਰ ਆਪਣੀ ਜਿੰਮੇਵਾਰੀ ਤੋਂ ਮੂੰਹ ਮੋੜੀ ਬੈਠੀ ਹੈ। ਜਾਣਕਾਰੀ ਅਨੁਸਾਰ ਰਾਜਸਥਾਨ ਦੇ ਜੋਧਪੁਰ ਵਿਖੇ ਪਿਛਲੇ ਹਫ਼ਤੇ ਹੋਈ ਸਿਵਲ ਜੱਜ ਦੀ ਜੁਡੀਸ਼ੀਅਲ ਪ੍ਰੀਖਿਆ ਵਿੱਚ ਕਈ ਕੇਂਦਰਾਂ ਉੱਤੇ ਅੰਮ੍ਰਿਤਧਾਰੀ ਸਿੱਖ ਉਮੀਦਵਾਰਾਂ ਨੂੰ ਤੰਗ ਪਰੇਸ਼ਾਨ ਕੀਤਾ ਗਿਆ ਅਤੇ ਅਧਿਕਾਰੀਆਂ ਦਾ ਕਕਾਰ ਲੁਹਾਉਣ ਲਈ ਬਜਿੱਦ ਬਣੇ ਰਹਿਣ ਕਾਰਨ ਉਨ੍ਹਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਸੱਟ ਮਾਰੀ, ਜਿਸ ਕਰਕੇ ਕਈ ਸਿੱਖ ਉਮੀਦਵਾਰ ਇਸ ਪ੍ਰੀਖਿਆ ਤੋਂ ਵਾਂਝੇ ਰਹੇ। ਹਾਲਾਂਕਿ ਪ੍ਰੀਖਿਆ ਲਈ ਜਾਰੀ ਹਿਦਾਇਤਾਂ ਵਿੱਚ ਅਜਿਹਾ ਕੁਝ ਵੀ ਸ਼ਾਮਲ ਨਹੀਂ ਸੀ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਹ ਆਪਹੁਦਰੀ ਕਾਰਵਾਈ ਦੇਸ਼ ਦੇ ਸੰਵਿਧਾਨ ਨੂੰ ਚੁਣੌਤੀ ਦੇਣ ਦੀ ਹਰਕਤ ਹੈ, ਜਿਸ ਵਾਸਤੇ ਦੋਸ਼ੀ ਅਧਿਕਾਰੀਆਂ ਦੇ ਖਿਲਾਫ ਧਾਰਮਿਕ ਭਾਵਨਾਵਾਂ ਨੂੰ ਸੱਟ ਮਾਰਨ ਅਤੇ ਸੰਵਿਧਾਨ ਦੀ ਤੌਹੀਨ ਕਰਨ ਤਹਿਤ ਸਰਕਾਰ ਵੱਲੋਂ ਕਾਰਵਾਈ ਕੀਤੀ ਜਾਣੀ ਚਾਹੀਦੀ ਹੈ। ਉਨ੍ਹਾਂ ਕਿਹਾ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਲਖਵਿੰਦਰ ਕੌਰ ਅਤੇ ਹੋਰਨਾਂ ਪੀੜਤ ਅੰਮ੍ਰਿਤਧਾਰੀ ਉਮੀਦਵਾਰਾਂ ਦੇ ਨਾਲ ਹੈ ਅਤੇ ਇਸ ਮਾਮਲੇ ਵਿੱਚ ਹਰ ਪੱਧਰ ਉੱਤੇ ਆਪਣਾ ਰੋਸ ਪ੍ਰਗਟ ਕਰਦਿਆਂ ਦੋਸ਼ੀ ਅਧਿਕਾਰੀਆਂ ਨੂੰ ਸਜ਼ਾਵਾਂ ਦਵਾਉਣ ਲਈ ਕਾਰਜਸ਼ੀਲ ਰਹੇਗੀ।

ਐਡਵੋਕੇਟ ਧਾਮੀ ਨੇ ਇਹ ਵੀ ਦੱਸਿਆ ਕਿ ਸ਼੍ਰੋਮਣੀ ਕਮੇਟੀ ਪਹਿਲਾਂ ਵੀ ਅਰਮਨਜੋਤ ਕੌਰ ਤੇ ਹੋਰ ਸਿੱਖ ਉਮੀਦਵਾਰਾਂ ਦੇ ਮਾਮਲੇ ਵਿੱਚ ਰਾਜਸਥਾਨ ਹਾਈ ਕੋਰਟ ਦੇ ਚੀਫ ਜਸਟਿਸ ਤੇ ਰਜਿਸਟਰਾਰ (ਇਮਤਿਹਾਨ), ਕੇਂਦਰੀ ਕਨੂੰਨ ਤੇ ਨਿਆਂ ਮੰਤਰੀ, ਰਾਜਸਥਾਨ ਦੇ ਮੁੱਖ ਮੰਤਰੀ, ਕੌਮੀ ਤੇ ਸੂਬਾ ਘੱਟਗਿਣਤੀ ਕਮਿਸ਼ਨ ਦੇ ਚੇਅਰਮੈਨ ਨੂੰ ਪੱਤਰ ਲਿਖ ਚੁੱਕੀ ਹੈ ਅਤੇ ਹੁਣ ਲਖਵਿੰਦਰ ਕੌਰ ਦਾ ਮਾਮਲਾ ਵੀ ਉਠਾਇਆ ਜਾਵੇਗਾ।

ਐਡਵੋਕੇਟ ਧਾਮੀ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨੂੰ ਵੀ ਅਪੀਲ ਕੀਤੀ ਕਿ ਉਹ ਸਮੇਂ-ਸਮੇਂ ਸਾਹਮਣੇ ਆਉਂਦੀਆਂ ਅਜਿਹੀਆਂ ਸਿੱਖ-ਵਿਰੋਧੀ ਘਟਨਾਵਾਂ ਉੱਤੇ ਦੀਰਘ ਵਿਚਾਰ ਵਟਾਂਦਰਾ ਕਰਨ ਲਈ ਸਮੁੱਚੀਆਂ ਸਿੱਖ ਜਥੇਬੰਦੀਆਂ ਦੀ ਵਿਸ਼ੇਸ਼ ਇਕੱਤਰਤਾ ਸੱਦਣ ਤਾਂ ਜੋ ਸਰਕਾਰਾਂ ਨੂੰ ਠੋਸ ਸਨੇਹਾ ਦਿੱਤਾ ਜਾ ਸਕੇ।੩੦ ਜੂਨ

# ਸ਼੍ਰੋਮਣੀ ਕਮੇਟੀ ਵੱਲੋਂ ਉੱਤਰ ਪ੍ਰਦੇਸ਼ ਅੰਦਰ 30 ਦਿਨਾਂ ਗੁਰਮਤਿ ਕੈਂਪ ਸੰਪੂਰਨ

## ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਨੇ ਬੱਚਿਆਂ ਨੂੰ ਕੀਤਾ ਸਨਮਾਨਿਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਿਰਦੇਸ਼ ਅਨੁਸਾਰ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ-ਜੋਤਿ ਦਿਵਸ ਦੀ ੪੫੦ ਸਾਲਾ ਸ਼ਤਾਬਦੀ ਨੂੰ ਸਮਰਪਿਤ ਧਰਮ ਪ੍ਰਚਾਰ ਕਮੇਟੀ ਵੱਲੋਂ ਉੱਤਰ ਪ੍ਰਦੇਸ਼, ਰਾਜਸਥਾਨ ਗੁਰਮਤਿ ਅੰਦਰ ਗੁਰਮਤਿ ਸਿਖਲਾਈ ਕੈਂਪ ਲਗਾਏ ਗਏ ਜਿਨ੍ਹਾ ਦੇ ਸੰਪੂਰਨਤਾ ਸਮਾਗਮ ਗੁਰੂਦੁਆਰਾ ਗੁਰੂ ਕਾ ਤਾਲ ਤੇ ਗੁਰੂਦੁਆਰਾ ਮਿੱਠਾ ਖੂਹ ਸਾਹਿਬ ਆਗਰਾ ਵਿਖੇ ਹੋਏ। ਇਸ ਮੌਕੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਨੇ ਵਿਸ਼ੇਸ਼ ਤੌਰ ਤੇ ਸ਼ਮੂਲੀਅਤ ਕੀਤੀ।

ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਦੇ ਵਿਸ਼ੇਸ਼ ਉਪਰਾਲੇ ਨਾਲ ਯੂਪੀ ਸਿੱਖ ਮਿਸ਼ਨ ਹਾਪੁੜ ਵੱਲੋਂ ੧ ਜੂਨ ਤੋਂ ੩੦ ਜੂਨ ਤੱਕ ਮਥੁਰਾ, ਆਗਰਾ, ਅਲਵਰ ਆਦਿ ਜ਼ਿਲ੍ਹਿਆਂ ਦੇ ਵੱਖ ਵੱਖ ਸਥਾਨਾਂ 'ਤੇ ਗੁਰਮਤਿ ਸਿਖਲਾਈ ਕੈਂਪ ਵਿੱਚ ਭਾਗ ਲੈਣ ਵਾਲੇ ਬੱਚਿਆਂ ਨੂੰ ਅੱਜ ਸਨਮਾਨਿਤ ਕੀਤਾ ਗਿਆ। ਬੱਚਿਆਂ ਨੂੰ ਧਰਮ ਪ੍ਰਚਾਰ ਕਮੇਟੀ ਵਲੋਂ ਸਨਮਾਨ ਚਿੰਨ੍ਹ, ਮੈਡਲ ਅਤੇ ਪ੍ਰਮਾਣ ਪੱਤਰ ਦਿੱਤੇ ਗਏ। ਸਿੱਖ ਮਿਸ਼ਨ ਹਾਪੁੜ ਦੇ ਪ੍ਰਚਾਰਕ ਸਿੰਘਾਂ ਨੇ ਬੱਚਿਆਂ ਨੂੰ ਗੁਰਬਾਣੀ ਕੀਰਤਨ, ਤਬਲਾ, ਗੁਰ ਇਤਿਹਾਸ, ਸਿੱਖ ਇਤਿਹਾਸ ਦੀ ਸਿੱਖਿਆ ਦੇਣ ਦੇ ਨਾਲ ਨਾਲ ਗੁਰਬਾਣੀ ਨਿੱਤਨੇਮ ਦੀ ਸੰਥਿਆ ਵੀ ਕਰਵਾਈ। ਇਨ੍ਹਾ ਕੈਂਪਾਂ ਦੌਰਾਨ ਉੱਤਰ ਪ੍ਰਦੇਸ਼ ਰਾਜਸਥਾਨ ਗੁਰਮਤਿ ਪ੍ਰਚਾਰ ਕਮੇਟੀ ਮਥੁਰਾ ਦਾ ਵਿਸ਼ੇਸ਼ ਸਹਿਯੋਗ ਰਿਹਾ। ਇਸ ਮੌਕੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਨੇ ਕਿਹਾ ਕਿ ਧਰਮ ਪ੍ਰਚਾਰ ਲਹਿਰ ਨੂੰ ਇਸੇ ਤਰ੍ਹਾ ਜਾਰੀ ਰੱਖਿਆ ਜਾਵੇਗਾ। ਉਨ੍ਹਾ ਸੰਗਤਾਂ ਨੂੰ ਸ਼੍ਰੋਮਣੀ ਕਮੇਟੀ ਵੱਲੋ ਮੁਕਾਬਲਾ ਪ੍ਰੀਖਿਆ ਦੀ ਤਿਆਰੀ ਕਰਵਾਏ ਜਾਣ ਬਾਰੇ ਵੀ ਜਾਣਕਾਰੀ ਦਿੱਤੀ। ਇਸ ਮੌਕੇ ਸਿੱਖ ਮਿਸ਼ਨ ਹਾਪੁੜ ਦੇ ਇੰਚਾਰਜ ਸ. ਬ੍ਰਿਜਪਾਲ ਸਿੰਘ, ਭਾਈ ਰਾਮ ਸਿੰਘ, ਭਾਈ ਸੁੱਚਾ ਸਿੰਘ, ਬਾਬਾ ਪ੍ਰੀਤਮ ਸਿੰਘ ਮੁਖੀ ਗੁਰਦੁਆਰਾ ਗੁਰੂ ਕਾ ਤਾਲ ਆਗਰਾ, ਬਾਬਾ ਹਰਜੋਤ ਸਿੰਘ, ਪ੍ਰਚਾਰਕ ਭਾਈ ਗੁਰਵਿੰਦਰ ਸਿੰਘ, ਭਾਈ ਜਤਿੰਦਰ ਸਿੰਘ, ਭਾਈ ਵਰਿੰਦਰਪਾਲ ਸਿੰਘ, ਭਾਈ ਮੰਗਲਦੀਪ ਸਿੰਘ, ਭਾਈ ਜਸਵਿੰਦਰ ਸਿੰਘ, ਭਾਈ ਮੋਹਨ ਸਿੰਘ ਸਾਬਕਾ ਪ੍ਰਚਾਰਕ ਤੇ ਸੰਗਤਾਂ ਹਾਜਰ ਸਨ। ੩੦ ਜੂਨ

# ਸ਼੍ਰੋਮਣੀ ਕਮੇਟੀ ਕਾਲਜਾਂ ਦੇ ਵਿਦਿਆਰਥੀਆਂ ਲਈ ਲੱਗੇ ਰੁਜ਼ਗਾਰ ਮੇਲੇ ਦੌਰਾਨ ਵੱਖ-ਵੱਖ ਕੰਪਨੀਆਂ ਨੇ ਚੁਣੇ 300 ਵਿਦਿਆਰਥੀ

ਅੰਮ੍ਰਿਤਸਰ/ਚੰਡੀਗੜ੍ਹ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਬੰਧ ਅਧੀਨ ਚੱਲ ਰਹੇ ਕਾਲਜਾਂ ਦੇ ਵਿਦਿਆਰਥੀਆਂ ਨੂੰ ਰੋਜ਼ਗਾਰ ਦੇ ਮੌਕੇ ਦੇਣ ਲਈ ਸ਼੍ਰੋਮਣੀ ਕਮੇਟੀ ਵੱਲੋਂ ਰੁਜ਼ਗਾਰ ਮੇਲੇ ਦਾ ਪ੍ਰਬੰਧ ਕੀਤਾ ਗਿਆ। ਸ਼੍ਰੋਮਣੀ ਕਮੇਟੀ ਦਾ ਇਹ ਪਹਿਲਾ ਰੁਜ਼ਗਾਰ ਮੇਲਾ ਸੀ, ਜੋ ਵਿਦਿਆਰਥੀਆਂ ਲਈ ਨੌਕਰੀ ਪ੍ਰਾਪਤ ਕਰਨ ਦਾ ਸੁਨਹਿਰੀ ਮੌਕਾ ਬਣਿਆ। ਚੰਡੀਗੜ੍ਹ ਸਥਿਤ ਗੁਰਦੁਆਰਾ ਸ੍ਰੀ ਕਲਗੀਧਰ ਨਿਵਾਸ ਸੈਕਟਰ ੨੭ ਵਿਖੇ ਕਰਵਾਏ ਗਏ ਇਸ ਰੁਜ਼ਗਾਰ ਮੇਲੇ ਵਿਚ ਭਾਰਤ ਦੀਆਂ ਨਾਮਵਰ ਕਰੀਬ ੨੫ ਕੰਪਨੀਆਂ ਨੇ ਸ਼ਮੂਲੀਅਤ ਕੀਤੀ ਅਤੇ ੩੦੦ ਦੇ ਕਰੀਬ ਵਿਦਿਆਰਥੀਆਂ ਨੂੰ ਰੁਜ਼ਗਾਰ ਦੇ ਮੌਕੇ ਪ੍ਰਦਾਨ ਕੀਤੇ ਗਏ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਬੀਬੀ ਹਰਜਿੰਦਰ ਕੌਰ, ਸਕੱਤਰ ਵਿਦਿਆ ਇੰਜੀ: ਸੁਖਮਿੰਦਰ ਸਿੰਘ ਸਮੇਤ ਹੋਰ ਸ਼ਖ਼ਸੀਅਤਾਂ ਹਾਜ਼ਰ ਰਹੀਆਂ।

ਇਸ ਸਬੰਧੀ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਵਿੱਦਿਆ ਇੰਜੀ: ਸੁਖਮਿੰਦਰ ਸਿੰਘ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਵਿੱਚ ਡਾਇਰੈਕਟੋਰੇਟ ਆਫ਼ ਐਜੂਕੇਸ਼ਨ ਵੱਲੋਂ ਜਿਥੇ ਧਾਰਮਿਕ, ਸਮਾਜਿਕ ਅਤੇ ਵਿਦਿਅਕ ਗਤੀਵਿਧੀਆਂ ਵਿਚ ਵਡਮੁੱਲਾ ਯੋਗਦਾਨ ਦਿੱਤਾ ਜਾ ਰਿਹਾ ਹੈ, ਉਥੇ ਹੀ ਧਾਰਮਿਕ ਪ੍ਰੀਖਿਆ, ਪ੍ਰਸ਼ਨੋਤਰੀ ਮੁਕਾਬਲੇ, ਅੰਤਰਰਾਸ਼ਟਰੀ ਕਾਨਫਰੰਸ ਕਰਵਾ ਕੇ ਜ਼ਿਕਰਯੋਗ ਕਾਰਜ ਕੀਤੇ ਗਏ ਹਨ। ਸ਼੍ਰੋਮਣੀ ਕਮੇਟੀ ਵੱਲੋਂ ਵਿਦਿਆਰਥੀਆਂ ਨੂੰ ਯੂ.ਪੀ.ਐਸ.ਸੀ., ਪੀ.ਪੀ.ਐਸ.ਸੀ. ਵਰਗੀਆਂ ਮੁਕਾਬਲਾ ਪ੍ਰੀਖਿਆਵਾਂ ਦੀ ਤਿਆਰੀ ਬਿਲਕੁਲ ਮੁਫਤ ਕਰਵਾਉਣ ਦਾ ਪ੍ਰਬੰਧ ਵੀ ਕੀਤਾ ਗਿਆ ਹੈ।

ਉਨ੍ਹਾਂ ਕਿਹਾ ਕਿ ਹੁਣ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਿਰਦੇਸ਼ਾਂ 'ਤੇ ਸ਼੍ਰੋਮਣੀ ਕਮੇਟੀ ਦੇ ਕਾਲਜਾਂ ਵਿਚ ਵਿੱਦਿਆ ਹਾਸਲ ਕਰ ਰਹੇ ਵਿਦਿਆਰਥੀਆਂ ਨੂੰ ਰੁਜ਼ਗਾਰ ਦੇ ਮੌਕੇ ਪ੍ਰਦਾਨ ਕਰਨ ਵਾਸਤੇ ਭਾਰਤ ਦੀਆਂ ਨਾਮਵਰ ਕੰਪਨੀਆਂ ਨਾਲ ਸੰਪਰਕ ਕਰਕੇ ਇਹ ਰੁਜ਼ਗਾਰ ਮੇਲਾ ਲਗਾਇਆ ਗਿਆ ਹੈ, ਜਿਸ ਵਿੱਚ ਦੇਸ਼ ਭਰ ਤੋਂ ਕਰੀਬ ੨੫ ਕੰਪਨੀਆਂ ਦੇ ਨੁਮਾਇੰਦੇ ਪਹੁੰਚੇ। ਇਸ ਮੇਲੇ ਵਿਚ ਸ਼੍ਰੋਮਣੀ ਕਮੇਟੀ ਦੇ ਵੱਖ-ਵੱਖ ਕਾਲਜਾਂ ਦੇ ਕਰੀਬ ੬੦੦ ਵਿਦਿਆਰਥੀਆਂ ਨੇ ਭਾਗ ਲਿਆ, ਜਿਨ੍ਹਾਂ ਵਿੱਚੋਂ ੩੦੦ ਦੇ ਕਰੀਬ ਵਿਦਿਆਰਥੀਆਂ ਨੂੰ ਵੱਖ-ਵੱਖ ਕੰਪਨੀਆਂ ਵੱਲੋਂ ਰੁਜ਼ਗਾਰ ਲਈ ਚੁਣਿਆ ਗਿਆ। ਇਸ ਰੁਜ਼ਗਾਰ ਮੇਲੇ ਪ੍ਰਤੀ ਵਿਦਿਆਰਥੀਆਂ ਵਿਚ ਵੀ ਭਾਰੀ ਉਤਸ਼ਾਹ ਦੇਖਣ ਨੂੰ ਮਿਲਿਆ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਵਿਦਿਅਕ ਅਦਾਰਿਆਂ ਦਾ ਮੰਤਵ ਕੇਵਲ ਕਿੱਤਾਮੁਖੀ ਅਤੇ ਅਕਾਦਮਿਕ ਸਿੱਖਿਆ ਦੇਣਾ ਹੀ ਨਹੀਂ ਹੈ, ਸਗੋਂ ਰੁਜ਼ਗਾਰ ਲਈ ਉੱਚਿਤ ਮੌਕੇ ਪ੍ਰਦਾਨ ਕਰਨਾ ਵੀ ਹੈ। ਇਸ ਦੇ ਨਾਲ ਹੀ ਵਿਦਿਆਰਥੀਆਂ ਦੀ ਸ਼ਖ਼ਸੀਅਤ ਉਸਾਰੀ ਲਈ ਉਨ੍ਹਾਂ ਨੂੰ ਨੈਤਿਕ ਸਿੱਖਿਆ ਨਾਲ ਜੋੜ ਕੇ ਦੇਸ਼ ਦੇ ਚੰਗੇ ਨਾਗਰਿਕ ਬਣਾਉਣਾ ਵੀ ਹੈ।੧ ਜੁਲਾਈ

# 4 ਜੁਲਾਈ 1955 ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ 'ਤੇ ਹੋਏ ਹਮਲੇ ਸਮੇਂ ਸ਼ਹੀਦ ਹੋਏ ਸਿੰਘਾਂ/ਸ਼ਰਧਾਲੂਆਂ ਦੀ ਯਾਦ 'ਚ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਗੁਰਮਤਿ ਸਮਾਗਮ

ਅੰਮ੍ਰਿਤਸਰ- ਅਜ਼ਾਦ ਭਾਰਤ ਅੰਦਰ ਪੰਜਾਬੀ ਸੂਬਾ ਮੋਰਚਾ ਦੌਰਾਨ ਸਮੇਂ ਦੀ ਸਰਕਾਰ ਵੱਲੋਂ ੪

ਜੁਲਾਈ ੧੯੫੫ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ 'ਤੇ ਹਮਲਾ ਕੀਤਾ ਗਿਆ ਸੀ ਇਸ ਸਮੇਂ ਬਹੁਤ ਸਾਰੇ ਸਿੱਖ ਤੇ ਸ਼ਰਧਾਲੂਆਂ ਦੀਆਂ ਜਾਨਾਂ ਗਈਆਂ। ਉਨ੍ਹਾਂ ਦੀ ਯਾਦ ਵਿਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ ਕਰਵਾਇਆ ਗਿਆ। ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਸਰੂਪ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਅਰਦਾਸ ਭਾਈ ਸਰਵਣ ਸਿੰਘ ਨੇ ਕੀਤੀ। ਸੰਗਤ ਨੂੰ ਹੁਕਮਨਾਮਾ ਕਥਾਵਾਚਕ ਭਾਈ ਵਿਸ਼ਾਲ ਸਿੰਘ ਨੇ ਸਰਵਣ ਕਰਵਾਇਆ।

ਸਮਾਗਮ ਮੌਕੇ ਕਥਾਵਾਚਕ ਭਾਈ ਵਿਸ਼ਾਲ ਸਿੰਘ ਨੇ ਵਿਚਾਰ ਸਾਂਝੇ ਕਰਦਿਆਂ ਕਿਹਾ ਕਿ ਸਮੇਂ ਸਮੇਂ ਹਾਕਮਾਂ ਨੇ ਸਿੱਖਾਂ ਦੇ ਕੇਂਦਰੀ ਅਸਥਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਅਤੇ ਸ੍ਰੀ ਅਕਾਲ ਤਖਤ ਸਾਹਿਬ 'ਤੇ ਹਮਲੇ ਕਰਕੇ ਸਿੱਖ ਕੌਮ ਨੂੰ ਕਮਜ਼ੋਰ ਕਰਨ ਦੇ ਯਤਨ ਕੀਤੇ ਹਨ। ਉਨ੍ਹਾਂ ਕਿਹਾ ਕਿ ਪੰਜਾਬੀ ਸੂਬਾ ਮੋਰਚੇ ਦੌਰਾਨ ਸਿੱਖਾਂ ਦੀ ਅਵਾਜ਼ ਨੂੰ ਦਬਾਉਣ ਲਈ ਉਸ ਸਮੇਂ ਦੀ ਕਾਂਗਰਸ ਸਰਕਾਰ ਨੇ ੪ ਜੁਲਾਈ ੧੯੫੫ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ 'ਤੇ ਹਮਲਾ ਕੀਤਾ, ਜੋ ਸਰਕਾਰ ਦੀ ਧੱਕੇਸ਼ਾਹੀ ਦਾ ਪ੍ਰਤੱਖ ਪ੍ਰਗਟਾਵਾ ਸੀ। ਉਨ੍ਹਾਂ ਇਹ ਵੀ ਕਿਹਾ ਕਿ ਆਪਣੇ ਗੁਰਧਾਮਾਂ ਦੀ ਰਾਖੀ ਲਈ ਸ਼ਹਾਦਤਾਂ ਦੇਣ ਵਾਲੇ ਕੌਮੀ ਯੋਧਿਆਂ ਨੂੰ ਕੌਮ ਹਮੇਸ਼ਾ ਯਾਦ ਰੱਖਦੀ ਹੈ। ਇਸ ਦੌਰਾਨ ਸਜਾਏ ਗਏ ਧਾਰਮਿਕ ਦੀਵਾਨ ਸਮੇਂ ਢਾਡੀ ਜਥਿਆਂ ਨੇ ਵੀ ਸੰਗਤਾਂ ਨਾਲ ਇਤਿਹਾਸ ਦੀ ਸਾਂਝ ਪਾਈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ੍ਰੀ ਦਰਬਾਰ ਸਾਹਿਬ ਦੇ ਜਨਰਲ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਚੀਫ਼ ਅਕਾਊਂਟੈਂਟ ਸ. ਮਿਲਖਾ ਸਿੰਘ, ਸੁਪ੍ਰਿੰਟੈਂਡੈਂਟ ਪ੍ਰਚਾਰ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਜਗਤਾਰ ਸਿੰਘ, ਵਧੀਕ ਮੈਨੇਜਰ ਸ. ਬਿਕਰਮਜੀਤ ਸਿੰਘ ਝੰਗੀ, ਸ. ਯੁਵਰਾਜ ਸਿੰਘ, ਮੀਤ ਮੈਨੇਜਰ ਸ. ਲਾਲ ਸਿੰਘ, ਪ੍ਰਚਾਰਕ ਭਾਈ ਖਜਾਨ ਸਿੰਘ ਅਤੇ ਸੰਗਤਾਂ ਮੌਜੂਦ ਸਨ।੪ ਜੁਲਾਈ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਦੋ ਨਵੇਂ ਗ੍ਰੰਥੀ ਸਿੰਘ ਸਾਹਿਬਾਨ ਨਿਯੁਕਤ

## ਰਾਜਸਥਾਨ 'ਚ ਪ੍ਰੀਖਿਆ ਦੌਰਾਨ ਕਕਾਰ ਲਹਾਉਣ ਵਾਲੇ ਅਧਿਕਾਰੀਆਂ ਅਤੇ ਕੰਗਨਾ ਰਣੌਤ ਖਿਲਾਫ਼ ਹੋਵੇ ਪਰਚਾ ਦਰਜ-ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਲਏ ਗਏ ਅਹਿਮ ਫੈਸਲੇ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ 'ਚ ਅੱਜ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਲਈ ਦੋ ਗ੍ਰੰਥੀ (ਸਿੰਘ ਸਾਹਿਬਾਨ) ਦੀ ਨਿਯੁਕਤੀ ਨੂੰ ਪ੍ਰਵਾਨਗੀ ਦੇਣ ਦੇ ਨਾਲ-ਨਾਲ ਸੰਸਦ ਅੰਦਰ ਕਾਂਗਰਸ ਦੇ ਐਮ.ਪੀ. ਰਾਹੁਲ ਗਾਂਧੀ ਵੱਲੋਂ ਸ੍ਰੀ ਗੁਰੂ ਨਾਨਕ ਦੇਵ ਜੀ ਦੀ ਵਿਚਾਰਧਾਰਾ ਨਾਲ ਅਭਯ ਮੁਦਰਾ ਨੂੰ ਜੋੜਨ ਦਾ ਸਖ਼ਤ ਨੋਟਿਸ ਲਿਆ ਗਿਆ। ਇਸ ਤੋਂ ਇਲਾਵਾ ਰਾਜਸਥਾਨ ਅੰਦਰ ਜੁਡੀਸ਼ੀਅਲ ਪ੍ਰੀਖਿਆ 'ਚ ਅੰਮ੍ਰਿਤਧਾਰੀ ਸਿੱਖ ਉਮੀਦਵਾਰਾਂ ਨੂੰ ਕਿਰਪਾਨ ਲਾਹੁਣ ਲਈ ਮਜ਼ਬੂਰ ਕਰਨ ਅਤੇ ਕੰਗਨਾ ਰਣੌਤ ਵੱਲੋਂ ਪੰਜਾਬੀਆਂ ਵਿਰੁੱਧ ਟਿੱਪਣੀਆਂ ਕਰਨ ਵਾਲੇ ਮਸਲੇ ਵਿਚ ਉਸ ਖਿਲਾਫ਼ ਵੀ ਮਤੇ ਪਾਸ ਕੀਤੇ ਗਏ ਹਨ।

ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਮਗਰੋਂ ਮੀਡੀਆ ਨਾਲ ਗੱਲਬਾਤ ਕਰਦਿਆਂ ਐਡਵੋਕੇਟ ਹਰਜਿੰਦਰ

ਸਿੰਘ ਧਾਮੀ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸਿੰਘ ਸਾਹਿਬਾਨ ਦੀ ਲੋੜ ਨੂੰ ਵੇਖਦਿਆਂ ਤਖ਼ਤ ਸ੍ਰੀ ਦਮਦਮਾ ਸਾਹਿਬ ਵਿਖੇ ਪੰਜ ਪਿਆਰਿਆਂ ਵਿਚ ਸੇਵਾ ਨਿਭਾਅ ਰਹੇ ਭਾਈ ਕੇਵਲ ਸਿੰਘ ਅਤੇ ਬਟਾਲਾ ਵਾਸੀ ਕਥਾਵਾਚਕ ਭਾਈ ਪਰਵਿੰਦਰਪਾਲ ਸਿੰਘ ਨੂੰ ਗ੍ਰੰਥੀ ਵਜੋਂ ਨਿਯੁਕਤ ਕੀਤਾ ਗਿਆ ਹੈ। ਉਨ੍ਹਾਂ ਦੱਸਿਆ ਕਿ ਇਸ ਸਬੰਧ ਵਿਚ ਤਖ਼ਤ ਸਾਹਿਬਾਨ ਦੇ ਜਥੇਦਾਰਾਂ ਅਤੇ ਸਿੰਘ ਸਾਹਿਬਾਨ ਵੱਲੋਂ ਵੱਖ-ਵੱਖ ਉਮੀਦਵਾਰਾਂ ਦਾ ਟੈਸਟ ਲਿਆ ਗਿਆ ਸੀ, ਜਿਨ੍ਹਾਂ ਵਿੱਚੋਂ ਕੀਤੀ ਗਈ ਸਿਫ਼ਾਰਸ਼ ਅਨੁਸਾਰ ਦੋ ਗ੍ਰੰਥੀ ਸਿੰਘਾਂ ਦੀ ਨਿਯੁਕਤੀ ਕੀਤੀ ਗਈ ਹੈ।

ਐਡਵੋਕੇਟ ਧਾਮੀ ਨੇ ਦੱਸਿਆ ਕਿ ਅੱਜ ਦੀ ਅੰਤ੍ਰਿੰਗ ਕਮੇਟੀ ਇਕੱਤਰਤਾ ਵਿਚ ਕਈ ਸਿੱਖ ਮਸਲਿਆਂ ਨੂੰ ਏਜੰਡੇ 'ਤੇ ਲਿਆ ਗਿਆ ਹੈ। ਉਨ੍ਹਾਂ ਕਿਹਾ ਕਿ ਰਾਜਸਥਾਨ ਅੰਦਰ ਬੀਤੇ ਦਿਨੀਂ ਜੁਡੀਸ਼ੀਅਲ ਪ੍ਰੀਖਿਆ 'ਚ ਅੰਮ੍ਰਿਤਧਾਰੀ ਸਿੱਖ ਉਮੀਦਵਾਰਾਂ ਨੂੰ ਤੰਗ ਪ੍ਰੇਸ਼ਾਨ ਅਤੇ ਕਰਾਰ ਉਤਾਰਨ ਲਈ ਮਜ਼ਬੂਰ ਕਰਨ ਦੇ ਮਾਮਲੇ ਵਿਚ ਸਰਕਾਰ ਪਾਸੋਂ ਦੋਸ਼ੀ ਅਧਿਕਾਰੀਆਂ ਵਿਰੁੱਧ ਕਾਰਵਾਈ ਮੰਗੀ ਗਈ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਕੇਂਦਰ ਸਰਕਾਰ ਦੋਸ਼ੀਆਂ ਦੇ ਖਿਲਾਫ਼ ਧਾਰਮਿਕ ਭਾਵਨਾਵਾਂ ਭੜਕਾਉਣ ਦਾ ਮਾਮਲਾ ਦਰਜ ਕਰਕੇ ਕਾਰਵਾਈ ਕਰੇ। ਉਨ੍ਹਾਂ ਕਿਹਾ ਕਿ ਸਭ ਨੂੰ ਪਤਾ ਹੋਣ ਦੇ ਬਾਵਜੂਦ ਵੀ ਅੰਮ੍ਰਿਤਧਾਰੀ ਸਿੱਖ ਉਮੀਦਵਾਰਾਂ ਨੂੰ ਕਕਾਰ (ਕਿਰਪਾਨ) ਲਾਹੁਣ ਲਈ ਮਜ਼ਬੂਰ ਕਰਨਾ ਸਿੱਖਾਂ ਨਾਲ ਵਿਤਕਰਾ ਹੈ, ਜਦਕਿ ਪੰਜ ਕਕਾਰ ਸਿੱਖ ਰਹਿਣੀ ਦਾ ਅਹਿਮ ਹਿੱਸਾ ਹੈ। ਭਾਰਤੀ ਸੰਵਿਧਾਨ ਦੇ ਆਰਟੀਕਲ ੨੫ ਤਹਿਤ ਸਿੱਖਾਂ ਨੂੰ ਕਿਰਪਾਨ ਪਾਉਣ ਦਾ ਅਧਿਕਾਰ ਹੈ, ਜਿਸ ਦੇ ਮੱਦੇਨਜ਼ਰ ਰਾਜਸਥਾਨ ਅੰਦਰ ਕੀਤੀਆਂ ਗਈਆਂ ਆਪਹੁਦਰੀਆਂ ਕਾਰਵਾਈਆਂ ਸੰਵਿਧਾਨ ਦੀ ਘੋਰ ਉਲੰਘਣਾ ਹੈ। ਉਨ੍ਹਾਂ ਦੱਸਿਆ ਕਿ ਅੰਤ੍ਰਿੰਗ ਕਮੇਟੀ ਨੇ ਇਸ ਮਾਮਲੇ ਵਿਚ ਕੇਂਦਰ ਸਰਕਾਰ ਨਾਲ ਲਿਖਾਪੜ੍ਹੀ ਕਰਨ ਤੋਂ ਇਲਾਵਾ ਕਾਨੂੰਨੀ ਮਾਹਿਰਾਂ ਦੀ ਰਾਏ ਅਨੁਸਾਰ ਪੈਰਵਾਈ ਕਰਨ ਦਾ ਫੈਸਲਾ ਕੀਤਾ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਭਾਜਪਾ ਦੀ ਮੰਡੀ ਤੋਂ ਸਾਂਸਦ ਕੰਗਨਾ ਰਣੌਤ ਵੱਲੋਂ ਪੰਜਾਬ ਅਤੇ ਪੰਜਾਬੀਆਂ ਵਿਰੁੱਧ ਨਫ਼ਰਤੀ ਟਿੱਪਣੀਆਂ ਦੀ ਵੀ ਅੰਤ੍ਰਿੰਗ ਕਮੇਟੀ ਵੱਲੋਂ ਨਿੰਦਾ ਮਤਾ ਪਾਸ ਕੀਤਾ ਗਿਆ ਹੈ। ਉਨ੍ਹਾਂ ਕਿਹਾ ਕਿ ਕੰਗਨਾ ਵੱਲੋਂ ਪੰਜਾਬ ਵਿਰੋਧੀ ਨਫ਼ਰਤੀ ਪ੍ਰਗਟਾਵੇ ਉੱਤੇ ਪੰਜਾਬ ਦੀ ਆਮ ਆਦਮੀ ਪਾਰਟੀ ਦੀ ਸਰਕਾਰ ਵੱਲੋਂ ਕਾਰਵਾਈ ਨਾ ਕਰਨਾ ਸੂਬੇ ਦੀ ਤਰਜਮਾਨੀ ਤੋਂ ਮੂੰਹ ਮੋੜਨਾ ਹੈ। ਉਨ੍ਹਾਂ ਸਰਕਾਰ ਨੂੰ ਕਿਹਾ ਕਿ ਉਹ ਕੰਗਨਾ ਰਣੌਤ ਖਿਲਾਫ਼ ਪਰਚਾ ਦਰਜ ਕਰੇ, ਕਿਉਂਕਿ ਉਸ ਨੇ ਨਫ਼ਰਤੀ ਹਿੰਸਾ ਫੈਲਾ ਕੇ ਪੰਜਾਬੀਆਂ ਨੂੰ ਬਦਨਾਮ ਕੀਤਾ ਹੈ।

ਇਸ ਮੌਕੇ ਐਡਵੋਕੇਟ ਧਾਮੀ ਨੇ ਸ਼੍ਰੋਮਣੀ ਕਮੇਟੀ ਵੱਲੋਂ ਚਲਾਏ ਜਾ ਰਹੇ ਨਿਸ਼ਚੈ ਪ੍ਰਸਾਸ਼ਕੀ ਸੇਵਾਵਾਂ ਸਿਖਲਾਈ ਕੇਂਦਰ ਦੇ ਵਿਦਿਆਰਥੀ ਸ. ਗੁਰਜੋਤ ਸਿੰਘ ਵੱਲੋਂ ਯੂਪੀਐਸਸੀ ਦੀ ਸਿਵਲ ਸੇਵਾ ਦੀ ਪ੍ਰੀਲੀਮੀਨਰੀ ਪ੍ਰੀਖਿਆ ੨੦੨੪ ਪਾਸ ਕਰਨ 'ਤੇ ਖ਼ੁਸ਼ੀ ਦਾ ਪ੍ਰਗਟਾਵਾ ਕਰਦਿਆਂ ਉਸ ਨੂੰ ਵਧਾਈ ਦਿੱਤੀ। ਉਨ੍ਹਾਂ ਆਸ ਪ੍ਰਗਟਾਈ ਕਿ ਉਹ ਹੋਰ ਕਰੜੀ ਮਿਹਨਤ ਕਰਕੇ ਇਸ ਪ੍ਰੀਖਿਆ ਦੇ ਮੇਨ ਪੇਪਰ ਨੂੰ ਵੀ ਪਾਸ ਕਰਕੇ ਸਿੱਖ ਕੌਮ ਦਾ ਮਾਣ ਵਧਾਉਣਗੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਵਚਨਬੱਧਤਾ ਪ੍ਰਗਟਾਈ ਕਿ ਸਿੱਖ ਸੰਸਥਾ ਇਸ ਖੇਤਰ ਵਿਚ ਹੋਰ ਪੁਖਤਗੀ ਨਾਲ ਕਾਰਜ ਕਰੇਗੀ। ਉਨ੍ਹਾਂ ਦੱਸਿਆ ਕਿ ਇਸ ਵਾਰ ਨਿਸ਼ਚੈ ਅਕੈਡਮੀ ਦੇ ਨਵੇਂ ਬੈਚ ਲਈ ਚੰਡੀਗੜ੍ਹ ਵਿਖੇ ੨੫ ਸਿੱਖ ਨੌਜੁਆਨਾਂ ਦੇ ਨਾਲ-ਨਾਲ ਬਹਾਦਰਗੜ੍ਹ ਪਟਿਆਲਾ ਵਿਖੇ ਨਿਸ਼ਚੈ ਜੁਡੀਸ਼ੀਅਲ ਅਕੈਡਮੀ ਲਈ ਵੀ ੨੫ ਸਿੱਖ ਨੌਜੁਆਨਾਂ ਦੀ ਚੋਣ ਕਰ ਲਈ ਗਈ ਹੈ।

ਇਸ ਦੌਰਾਨ ਐਡਵੋਕੇਟ ਧਾਮੀ ਨੇ ਇਹ ਵੀ ਜਾਣਕਾਰੀ ਸਾਂਝੀ ਕੀਤੀ ਕਿ ਸ਼੍ਰੋਮਣੀ ਕਮੇਟੀ ਦੇ ਡਾਇਰੈਕਟੋਰੇਟ ਆਫ਼ ਐਜੂਕੇਸ਼ਨ ਵੱਲੋਂ ਬੀਤੇ ਦਿਨੀਂ ਚੰਡੀਗੜ੍ਹ ਵਿਖੇ ਲਗਾਏ ਗਏ ਰੋਜ਼ਗਾਰ ਮੇਲੇ ਵਿਚ ਸੰਸਥਾ ਦੇ ਵਿਦਿਅਕ ਅਦਾਰਿਆਂ ਦੇ ੨੫੦ ਤੋਂ ਜ਼ਿਆਦਾ ਨੌਜੁਆਨਾਂ ਨੂੰ ਵੱਖ-ਵੱਖ ਕੰਪਨੀਆਂ ਵਿਚ ਰੋਜ਼ਗਾਰ

ਲਈ ਚੁਣਿਆ ਗਿਆ ਹੈ।

ਉਨ੍ਹਾਂ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਗੁਰਦੁਆਰਾ ਬਾਬਾ ਗਾਂਧਾ ਸਿੰਘ ਜੀ ਬਰਨਾਲਾ ਨਾਲ ਸਬੰਧਤ ਜਾਇਦਾਦ ਦੇ ਮਾਮਲੇ 'ਤੇ ਪੰਜਾਬ ਸਰਕਾਰ ਨੂੰ ਤਾੜਨਾ ਕੀਤੀ ਕਿ ਸਰਕਾਰ ਗੁਰੂ ਘਰ ਦੇ ਮਾਮਲਿਆਂ ਵਿਚ ਦਖ਼ਲ ਦੇਣ ਤੋਂ ਬਾਜ ਆਵੇ। ਐਡਵੋਕੇਟ ਧਾਮੀ ਨੇ ਕਿਹਾ ਕਿ ਗੁਰੂ ਘਰਾਂ ਦੀ ਜਾਇਦਾਦਾਂ ਦੀ ਸਾਂਭ-ਸੰਭਾਲ ਸ਼੍ਰੋਮਣੀ ਕਮੇਟੀ ਦਾ ਫ਼ਰਜ਼ ਹੈ, ਜਿਸ ਵਿਚ ਸਰਕਾਰੀ ਦਖ਼ਲਅੰਦਾਜ਼ੀ ਬਰਦਾਸ਼ਤ ਨਹੀਂ ਕੀਤੀ ਜਾਵੇਗੀ।

ਸ੍ਰੀ ਦਰਬਾਰ ਸਾਹਿਬ ਵਿਖੇ ਇਕ ਲੜਕੀ ਵੱਲੋਂ ਯੋਗਾ ਕਰਨ ਬਾਰੇ ਗੱਲ ਕਰਦਿਆਂ ਐਡਵੋਕੇਟ ਧਾਮੀ ਨੇ ਕਿਹਾ ਕਿ ਬਹੁਤ ਸਾਰੇ ਲੋਕਾਂ ਵੱਲੋਂ ਇਸ ਘਟਨਾ ਉਪਰ ਰਾਏ ਦਿੱਤੀਆਂ ਗਈਆਂ ਹਨ ਅਤੇ ਉਸ ਲੜਕੀ ਵੱਲੋਂ ਵੀ ਲਿਖਤੀ ਤੌਰ 'ਤੇ ਮੁਆਫ਼ੀ ਭੇਜੀ ਗਈ ਹੈ। ਪਰੰਤੂ ਹਰ ਧਾਰਮਿਕ ਅਸਥਾਨ ਦੀ ਇਕ ਮਰਯਾਦਾ ਹੁੰਦੀ ਹੈ ਅਤੇ ਜਾਣਬੁਝ ਕੇ ਕੀਤੀ ਗਈ ਕਾਰਵਾਈ ਬਖ਼ਸ਼ਣਯੋਗ ਨਹੀਂ ਹੁੰਦੀ। ਉਨ੍ਹਾਂ ਕਿਹਾ ਕਿ ਭਵਿੱਖ ਵਿਚ ਫੋਟੋਗ੍ਰਾਫੀ ਤੇ ਵੀਡੀਓਗ੍ਰਾਫੀ ਬਾਰੇ ਨਿਯਮ ਨਿਰਧਾਰਤ ਕੀਤੇ ਜਾਣਗੇ, ਪਰੰਤੂ ਤੁਰੰਤ ਪ੍ਰਭਾਵ ਤੋਂ ਕਿਸੇ ਵੀ ਕਲਾਕਾਰ ਜਾਂ ਅਦਾਕਾਰ ਨੂੰ ਇਥੇ ਆਪਣੀ ਮਸ਼ਹੂਰੀ ਕਰਨ ਵਾਸਤੇ ਵੀਡੀਓਗ੍ਰਾਫੀ ਕਰਨ ਦੀ ਮਨਾਹੀ ਦੇ ਆਦੇਸ਼ ਜਾਰੀ ਕੀਤੇ ਗਏ ਹਨ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੋਂ ਇਲਾਵਾ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਕਮੇਟੀ ਮੈਂਬਰ ਸ. ਮੋਹਨ ਸਿੰਘ ਬੰਗੀ, ਸ. ਰਘਬੀਰ ਸਿੰਘ ਸਹਾਰਨਮਾਜਰਾ, ਸ. ਜਸਮੇਰ ਸਿੰਘ ਲਾਛੜੂ, ਸ. ਖੁਸ਼ਵਿੰਦਰ ਸਿੰਘ ਭਾਟੀਆ, ਬੀਬੀ ਹਰਦੀਪ ਕੌਰ ਖੋਖ, ਸ. ਇੰਦਰਮੋਹਨ ਸਿੰਘ ਲਖਮੀਰਵਾਲਾ, ਸ. ਗੁਰਪ੍ਰੀਤ ਸਿੰਘ ਝੱਬਰ, ਬੀਬੀ ਮਲਕੀਤ ਕੌਰ ਕਮਾਲਪੁਰ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਜਸਵੰਤ ਸਿੰਘ ਪੁੜੈਣ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਇੰਜੀ: ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਤੇਜਿੰਦਰ ਸਿੰਘ ਪੱਡਾ, ਸ. ਗੁਰਦਿਆਲ ਸਿੰਘ, ਸ. ਗੁਰਨਾਮ ਸਿੰਘ, ਸ. ਸ਼ਾਹਬਾਜ਼ ਸਿੰਘ, ਸ. ਹਰਭਜਨ ਸਿੰਘ ਵਕਤਾ ਆਦਿ ਸ਼ਾਮਲ ਹਨ।

**ਸੰਸਦ 'ਚ ਰਾਹੁਲ ਗਾਂਧੀ ਵੱਲੋਂ ਅਭਯ ਮੁਦਰਾ ਨੂੰ ਪਹਿਲੇ ਪਾਤਸ਼ਾਹ ਨਾਲ ਜੋੜਨ ਦਾ ਲਿਆ ਸਖ਼ਤ ਨੋਟਿਸ**

ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਨੇ ਬੀਤੇ ਦਿਨੀਂ ਭਾਰਤ ਦੀ ਸੰਸਦ ਅੰਦਰ ਕਾਂਗਰਸ ਦੇ ਐਮਪੀ ਰਾਹੁਲ ਗਾਂਧੀ ਵੱਲੋਂ ਸ੍ਰੀ ਗੁਰੂ ਨਾਨਕ ਦੇਵ ਜੀ ਫ਼ਲਸਫ਼ੇ ਅਤੇ ਉਨ੍ਹਾਂ ਦੀ ਤਸਵੀਰ ਨੂੰ ਅਧਾਰ ਬਣਾ ਕੇ ਕੀਤੀਆਂ ਗਈਆਂ ਟਿੱਪਣੀਆਂ ਦਾ ਸਖ਼ਤ ਨੋਟਿਸ ਲੈਂਦਿਆਂ ਸਪੱਸ਼ਟ ਕੀਤਾ ਕਿ ਗੁਰੂ ਸਾਹਿਬਾਨ ਦੀ ਪਾਵਨ ਗੁਰਬਾਣੀ ਅਤੇ ਸਿੱਖਿਆਵਾਂ ਨੂੰ ਸਿਆਸੀ ਬਹਿਸ ਦਾ ਹਿੱਸਾ ਨਹੀਂ ਬਣਾਉਣਾ ਚਾਹੀਦਾ। ਇਸ ਸਬੰਧੀ ਪਾਸ ਕੀਤੇ ਗਏ ਮਤੇ ਵਿਚ ਕਿਹਾ ਕਿ ਅਕਸਰ ਹੀ ਸਿਆਸੀ ਲੋਕਾਂ ਵੱਲੋਂ ਅਜਿਹਾ ਕਰਨ ਨਾਲ ਗੁਰੂ ਸਾਹਿਬਾਨ ਦੇ ਮੌਲਿਕ ਸਿਧਾਂਤਾਂ ਅਤੇ ਪਾਵਨ ਗੁਰਬਾਣੀ ਦੇ ਅਰਥਾਂ ਵੀ ਵਿਆਖਿਆ ਗਲਤ ਕੀਤੀ ਜਾਂਦੀ ਹੈ, ਜਿਸ ਨਾਲ ਸਿੱਖ ਜਗਤ ਦੀਆਂ ਭਾਵਨਾਵਾਂ ਨੂੰ ਸੱਟ ਵੱਜਦੀ ਹੈ। ਰਾਹੁਲ ਗਾਂਧੀ ਵੱਲੋਂ ਸ੍ਰੀ ਗੁਰੂ ਨਾਨਕ ਦੇਵ ਜੀ ਦਾ ਜ਼ਿਕਰ ਕਰਦਿਆਂ ਇਹ ਕਹਿਣਾ ਕਿ ਗੁਰੂ ਸਾਹਿਬ ਦਾ ਸਰੂਪ (ਤਸਵੀਰ) ਅਭਯ ਮੁਦਰਾ ਨੂੰ ਦਰਸਾਉਂਦੀ ਹੈ, ਬਿਲਕੁਲ ਗਲਤ ਹੈ। ਮਤੇ ਵਿਚ ਸਪੱਸ਼ਟ ਕੀਤਾ ਗਿਆ ਕਿ ਗੁਰੂ ਸਾਹਿਬ ਨੇ ਅਜਿਹੀ ਕਿਸੇ ਵੀ ਮੁਦਰਾ ਜਾਂ ਆਸਣ ਨੂੰ ਮਾਨਤਾ ਨਹੀਂ ਦਿੱਤੀ, ਸਗੋਂ ਅਜਿਹੇ ਵਰਤਾਰੇ ਦਾ ਖੰਡਨ ਕਰਦਿਆਂ ਕੇਵਲ ਇਕ ਅਕਾਲ ਪੁਰਖ ਨਾਲ ਜੁੜਨ ਦਾ ਉਪਦੇਸ਼ ਦਿੱਤਾ ਹੈ। ਅੰਤ੍ਰਿੰਗ ਕਮੇਟੀ

ਨੇ ਇਸ ਮਤੇ ਰਾਹੀਂ ਲੋਕ ਸਭਾ ਅਤੇ ਰਾਜ ਸਭਾ ਦੋਹਾਂ ਸਦਨਾਂ ਦੇ ਸਪੀਕਰਾਂ ਨੂੰ ਅਪੀਲ ਕੀਤੀ ਕਿ ਉਹ ਸੰਸਦ ਅੰਦਰ ਇਹ ਯਕੀਨੀ ਬਣਾਉਣ ਕਿ ਸੰਸਦ ਦੀ ਕਾਰਵਾਈ ਸਮੇਂ ਕਿਸੇ ਦੀਆਂ ਵੀ ਧਾਰਮਿਕ ਭਾਵਨਾਵਾਂ ਨੂੰ ਸੱਟ ਨਾ ਵੱਜੇ।

# ਦਲ ਖ਼ਾਲਸਾ ਦੇ ਆਗੂ ਭਾਈ ਗਜਿੰਦਰ ਸਿੰਘ ਦੇ ਚਲਾਣੇ 'ਤੇ ਕੀਤਾ ਦੁੱਖ ਪ੍ਰਗਟ

ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਦਲ ਖਾਲਸਾ ਦੀ ਸਥਾਪਨਾ ਕਰਨ ਵਾਲੇ ਮੋਹਰੀ ਪੰਚਾਂ ਵਿੱਚੋਂ ਭਾਈ ਗਜਿੰਦਰ ਸਿੰਘ ਦੇ ਅਕਾਲ ਚਲਾਣੇ 'ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕਰਨ ਦੇ ਨਾਲ-ਨਾਲ ਉਨ੍ਹਾਂ ਦੇ ਪਰਿਵਾਰ ਨਾਲ ਹਮਦਰਦੀ ਪ੍ਰਗਟ ਕੀਤੀ ਗਈ। ਇਸ ਸਬੰਧੀ ਪਾਸ ਕੀਤੇ ਗਏ ਮਤੇ ਵਿਚ ਕਿਹਾ ਗਿਆ ਕਿ ਲੰਮਾਂ ਸਮਾਂ ਜਲਾਵਤਨ ਰਹਿਣ ਵਾਲੇ ਭਾਈ ਗਜਿੰਦਰ ਸਿੰਘ ਦੇ ਸੰਘਰਸ਼ਮਈ ਜੀਵਨ ਅਤੇ ਕੁਰਬਾਨੀ ਨੂੰ ਸ਼੍ਰੋਮਣੀ ਕਮੇਟੀ ਸਤਿਕਾਰ ਭੇਟ ਕਰਦੀ ਹੈ। ਭਾਈ ਗਜਿੰਦਰ ਸਿੰਘ ਵੱਲੋਂ ਦ੍ਰਿੜ੍ਹਤਾ ਨਾਲ ਸਿੱਖ ਸਿਧਾਂਤਾਂ 'ਤੇ ਪਹਿਰਾ ਦੇਣਾ ਅਤੇ ਕਠਿਨ ਹਾਲਾਤ ਵਿਚ ਜੀਵਨ ਪੰਧ ਤਹਿ ਕਰਨਾ ਉਨ੍ਹਾਂ ਦੀ ਪੰਥਕ ਪਛਾਣ ਦਾ ਲਖਾਇਕ ਹੈ ਅਤੇ ਕੌਮ ਵੱਲੋਂ ਉਨ੍ਹਾਂ ਨੂੰ ਹਮੇਸ਼ਾ ਯਾਦ ਰੱਖਿਆ ਜਾਵੇਗਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ ਦੇ ਪਿਤਾ ਸ. ਕਿਰਪਾਲ ਸਿੰਘ ਦੇ ਚਲਾਣੇ 'ਤੇ ਵੀ ਸ਼ੋਕ ਮਤਾ ਪਾਸ ਕੀਤਾ ਗਿਆ। ੫ ਜੁਲਾਈ

■

## ਸੇਵਾ

*ਸੇਵਾ ਸਿੱਖ ਧਰਮ ਦਾ ਇਕ ਉੱਘਾ ਅੰਗ ਹੈ। ਇਸ ਨੂੰ ਨਮੂਨੇ ਮਾਤ੍ਰ ਸਿਖਾਉਣ ਲਈ ਗੁਰਦੁਆਰਿਆਂ 'ਚ ਹੀ ਪ੍ਰਬੰਧ ਕੀਤਾ ਹੁੰਦਾ ਹੈ। ਸਾਧਾਰਨ ਰੂਪ ਇਸ ਦੇ ਇਹ ਹਨ- ਗੁਰਦੁਆਰੇ ਦਾ ਝਾੜੂ, ਲੇਪਣ, ਸੰਗਤਾਂ ਦੀ ਪਾਣੀ ਪੱਖੇ ਦੀ ਸੇਵਾ, ਲੰਗਰ ਦੀ ਸੇਵਾ, ਜੋੜੇ ਝਾੜਨਾ ਆਦਿ।*

*(ੳ) ਗੁਰੂ ਕਾ ਲੰਗਰ - ਇਸ ਦੇ ਦੋ ਭਾਵ ਹਨ : ਇਕ ਸਿੱਖਾਂ ਨੂੰ ਸੇਵਾ ਸਿਖਾਉਣਾ, ਦੂਜਾ, ਊਚ-ਨੀਚ, ਛੂਤ-ਛਾਤ ਦਾ ਭਰਮ ਮਿਟਾਉਣਾ।*

*(ਅ) ਗੁਰੂ ਕੇ ਲੰਗਰ ਵਿਚ ਬੈਠ ਕੇ ਊਚ-ਨੀਚ, ਕਿਸੇ ਜ਼ਾਤ ਜਾਂ ਵਰਣ ਦਾ ਪ੍ਰਾਣੀ ਪ੍ਰਸ਼ਾਦ ਛਕ ਸਕਦਾ ਹੈ। ਪੰਗਤ ਵਿਚ ਬਿਠਾਣ ਲੱਗਿਆਂ ਕਿਸੇ ਦੇਸ਼, ਵਰਣ, ਜ਼ਾਤ ਜਾਂ ਮਜ਼੍ਹਬ ਦਾ ਵਿਤਕਰਾ ਨਹੀਂ ਕਰਨਾ। ਹਾਂ, ਇਕ ਥਾਲੀ ਵਿਚ ਕੇਵਲ ਅੰਮ੍ਰਿਤਧਾਰੀ ਸਿੱਖ ਹੀ ਛਕ ਸਕਦੇ ਹਨ।*

*(ਸਿੱਖ ਰਹਿਤ ਮਰਯਾਦਾ, ਪੰਨਾ 26)*

ਲੜੀ ਜੋੜਨ ਲਈ ਪਿਛਲਾ ਅੰਕ ਦੇਖੋ

ਕਾਰਵਾਈ ਬਜਟ ਇਜਲਾਸ

ੴ ਸਤਿਗੁਰ ਪ੍ਰਸਾਦਿ॥

# ਕਾਰਵਾਈ ਜਨਰਲ ਸਮਾਗਮ (ਬਜਟ ਇਜਲਾਸ)

## ੧੬ ਚੇਤ ਸੰਮਤ ਨਾਨਕਸ਼ਾਹੀ ੫੫੬

## ੨੯ ਮਾਰਚ ੨੦੨੪

**ੴ ਵਾਹਿਗੁਰੂ ਜੀ ਕੀ ਫਤਹਿ॥**

**ਸੰਖੇਪ ਵੇਰਵਾ ਬਜਟ ੮. ਤਖ਼ਤ ਸ੍ਰੀ ਦਮਦਮਾ ਸਾਹਿਬ, ਤਲਵੰਡੀ ਸਾਬੋ (ਬਠਿੰਡਾ)**

**"ਬਜਟ ਸਾਲ "੨੦੨੪-੨੦੨੫"**

| | |
|---|---|
| ਕੁਲ ਆਮਦਨ | ੧੯੬੦੦੦੦੦੦ |
| ਰੁਟੀਨ ਖਰਚੇ | ੧੨੦੫੦੩੭੯੮ |
| ਫੰਡਜ | ੫੩੪੯੬੨੦੨ |
| ਰੁਟੀਨ ਖਰਚ ਅਤੇ ਫੰਡਜ ਤੋਂ ਬਾਅਦ ਬੱਚਤ | ੨੨੦੦੦੦੦੦ |
| ਸਹਾਇਤਾ | ੨੦੦੦੦੦੦੦ |
| ਪੂੰਜੀਗਤ ਖਰਚੇ | ੨੦੦੦੦੦੦ |
| ਬੱਚਤ | ੦ |
| ਬੱਚਤ ਵਿਚੋਂ | ੦ |
| **ਕੁੱਲ ਬਜਟ** | **੧੯੬੦੦੦੦੦੦** |

**ੴ ਵਾਹਿਗੁਰੂ ਜੀ ਕੀ ਫਤਹਿ॥**

**੮. ਤਖ਼ਤ ਸ੍ਰੀ ਦਮਦਮਾ ਸਾਹਿਬ, ਤਲਵੰਡੀ ਸਾਬੋ (ਬਠਿੰਡਾ)**

**ਬਜਟ ਸਾਲ ੨੦੨੪-੨੦੨੫**

| ਨੰ : ਨਾਮ ਖਾਤਾ | | "ਬਜਟ ਸਾਲ "੨੦੨੪-੨੦੨੫" |
|---|---|---|
| **ਭਾਗ ਆਮਦਨ** | | |
| ੧ | ਚੜ੍ਹਤ ਗੋਲਕਾਂ | ੭੮੦੦੦੦੦੦ |
| ੨ | ਵੱਟਕ ਕੜਾਹਿ ਪ੍ਰਸ਼ਾਦਿ | ੩੨੨੦੦੦੦੦ |
| ੩ | ਭੇਟਾ ਸ੍ਰੀ ਆਖੰਡ ਪਾਠ ਸਾਹਿਬ ਜੀ | ੮੪੫੦੦੦੦ |
| ੪ | ਸਹਾਇਤਾ ਲੰਗਰ | ੧੧੦੦੦੦੦੦ |
| ੫ | ਚੜ੍ਹਤ ਜਿਨਸ (ਲੰਗਰ) | ੨੯੦੦੦੦੦ |
| ੬ | ਸਹਾਇਤਾ ਇਮਾਰਤ | ੩੫੦੦੦੦੦ |
| ੭ | ਕਿਰਾਇਆਂ ਦੁਕਾਨਾਂ, ਮਕਾਨਾਂ ਤੇ ਆਦਿ | ੬੬੦੦੦੦੦ |
| ੮ | ਕਿਰਾਇਆ ਆਰਜੀ ਦੁਕਾਨਾ, ਥੜੇ ਆਦਿ | ੧੭੦੦੦੦੦੦ |

| | | |
|---|---|---|
| ੯ | ਕਿਰਾਇਆ ਨਿਵਾਸ | ੬੦੦੦੦੦੦ |
| ੧੦ | ਆਮਦਨ ਖੇਤੀਬਾੜੀ ਤੇ ਠੇਕਾ ਜਮੀਨਾਂ | |
| | ੳ ਖੇਤੀਬਾੜੀ ਖੁਦਕਾਸ਼ਤ | |
| | ਅ ਠੇਕਾ ਜਮੀਨਾਂ | ੨੬੫੦੦੦੦੦ |
| | ੲ ਠੇਕਾ ਬਾਗ (ਕਿੰਨੂ, ਅਮਰੂਦ ਆਦਿ) | ੧੦੦੦੦੦੦ |
| ੧੧ | ਸੂਦ ਬੈਂਕਾਂ | ੨੭੫੦੦੦੦ |
| ੧੨ | ਕਮਿਸ਼ਨ ਗੁਰਮਤਿ ਲਿਟਰੇਚਰ | ੨੦੦੦੦ |
| ੧੩ | ਕੀਰਤਨ ਭੇਟਾ | ੪੦੦੦੦ |
| ੧੪ | ਪਸ਼ੂ ਧਨ | ੩੦੦੦੦ |
| ੧੫ | ਫੁੱਟਕਲ | ੧੦੦੦੦ |
| | **ਜੋੜ :-** | **੧੯੬੦੦੦੦੦੦** |

**ਭਾਗ ਖਰਚ**

**ਰੁਟੀਨ ਦੇ ਖਰਚੇ**

| | | |
|---|---|---|
| ੧ | ਤਨਖਾਹ ਸਟਾਫ | ੫੪੫੦੦੦੦੦ |
| ੨ | ਕੜਾਹ ਪ੍ਰਸ਼ਾਦਿ ਖਰਚ | ੧੩੮੦੦੦੦੦ |
| ੩ | ਸ੍ਰੀ ਅਖੰਡ ਪਾਠ ਸਾਹਿਬ | ੫੩੦੦੦੦੦ |
| ੪ | ਲੰਗਰ ਖਰਚ | ੨੨੨੦੦੦੦੦ |
| ੫ | ਮੇਲੇ ਗੁਰਪੁਰਬ | ੩੭੦੦੦੦੦ |
| ੬ | ਵਿਸੇਸ ਗੁਰਮਤਿ ਸਮਾਗਮ ਅਤੇ ਚੇਤਨਾ ਮਾਰਚ | ੫੦੦੦੦ |
| ੭ | ਬਿਜਲੀ, ਪਾਣੀ ਤੇ ਰੋਸ਼ਨੀ | ੯੭੦੦੦੦੦ |
| ੮ | ਜਨਰੇਟਰ (ਡੀਜ਼ਲ ਤੇ ਮੁਰੰਮਤ) | ੩੫੦੦੦੦ |
| ੯ | ਖਰਚ ਗੱਡੀਆਂ (ਡੀਜਲ, ਮੁਰੰਮਤ ਆਦਿ) | ੩੦੦੦੦੦੦ |
| | ਖਰਚ ਕਰੋਨਾ ਮਹਾਮਾਰੀ | |
| **੧੦** | **ਸਫਰ ਖਰਚ** | |
| | ੳ ਸਫਰ ਖਰਚ ਮੁਲਾਜ਼ਮਾਂ | ੩੩੦੦੦੦ |
| | ਅ ਸਫਰ ਖਰਚ ਮੈਂਬਰ ਸਾਹਿਬਾਨ | ੧੦੦੦੦ |
| ੧੧ | ਸਟੇਸ਼ਨਰੀ ਤੇ ਛਪਾਈ | ੨੭੦੦੦੦ |
| ੧੨ | ਟੈਲੀਫੋਨ | ੪੦੦੦੦ |
| ੧੩ | ਡਾਕ ਖਰਚ | ੩੭੯੮ |

| | | |
|---|---|---|
| ੧੪ | ਆਡਿਟ ਫੀਸ | ੧੦੦੦੦੦ |
| ੧੫ | ਗੁਰਦੁਆਰਾ ਸਾਹਿਬ | |
| | ੳ ਪ੍ਰਸ਼ਾਦਿ ਸਿਰਪਾਉ (ਕੱਪੜਾ) | ੧੫੦੦੦੦ |
| | ਅ ਕੜਾਹ ਪ੍ਰਸ਼ਾਦਿ, ਮਖਾਣੇ, ਫੁੱਲੀਆਂ ਪਤਾਸੇ ਆਦਿ | ੨੦੦੦੦੦ |
| | ੲ ਜਿਊਟ-ਮੈਟਿੰਗ ਪਾਇਦਾਨ- ਗਲੀਚੇ ਤੇ ਆਦਿ | ੬੫੦੦੦੦ |
| | ਸ ਫੁਟਕਲ | ੫੫੦੦੦੦ |
| ੧੬ | ਬੰਧਾਨ ਨਿਹੰਗ ਸਿਘਾਂ | ੫੦੦੦੦੦ |
| ੧੭ | ਮੁਕੱਦਮੇਂ | ੪੫੦੦੦੦ |
| ੧੮ | ਵਰਦੀਆਂ ਸੇਵਾਦਾਰਾਂ | ੩੦੦੦੦੦ |
| **੧੯** | **ਮੁਰੰਮਤਾਂ** | |
| | ੳ ਮੁਰੰਮਤ ਇਮਾਰਤ | ੩੦੦੦੦੦ |
| | ਅ ਮੁਰੰਮਤ ਸਮਾਨ | ੫੫੦੦੦੦ |
| ੨੦ | ਖਰਚ ਨਿਵਾਸਾਂ | ੧੨੦੦੦੦੦ |
| ੨੧ | ਧਰਮ ਅਰਥ ਲੋਕਲ | ੫੦੦੦ |
| ੨੨ | ਅੰਮ੍ਰਿਤ ਸੰਚਾਰ | |
| ੨੩ | ੳ ਬੀਮਾ ਕੈਸ਼ | ੫੦੦੦੦ |
| | ਅ ਬੀਮਾਂ ਮੁਲਾਜ਼ਮਾਂ | ੮੫੦੦੦੦ |
| ੨੪ | ਖਰਚ ਡਿਸਪੈਂਸਰੀ | ੬੦੦੦੦ |
| ੨੫ | ਲਾਇਬਰੇਰੀ | |
| **੨੬** | **ਖੇਤੀਬਾੜੀ ਖਰਚ** | |
| | ੳ ਖੁਦਕਾਸ਼ਤ ਖਰਚ (ਡੀਜਲ, ਦਵਾਈਆਂ, ਖਾਦ, ਆਦਿ) | ੨੦੦੦੦ |
| | ਅ ਤਨਖਾਹ ਖੇਤੀਬਾੜੀ | ੧੫੦੦੦੦ |
| | ੲ ਮੁਰੰਮਤ ਮਸ਼ੀਨਰੀ ਖੇਤੀਬਾੜੀ | ੮੦੦੦੦ |
| ੨੭ | ਸਾਂਭ ਸੰਭਾਲ ਪਾਰਕਾਂ | ੮੦੦੦੦ |
| ੨੮ | ਸਾਂਭ ਸੰਭਾਲ ਬਾਗ | ੩੦੦੦੦੦ |
| ੨੯ | ਆਉ ਭਗਤ (ਧਾਰਮਿਕ ਸ਼ਖ਼ਸੀਅਤਾਂ) | ੬੫੦੦੦੦ |
| ੩੦ | ਬੂਟਾ ਪ੍ਰਸ਼ਾਦਿ | ੫੦੦੦੦ |
| ੩੧ | ਪਸ਼ੂ ਧਨ | ੫੦੦੦ |
| | **ਜੋੜ ਰੁਟੀਨ ਖਰਚ:-** | **੧੨੦੫੦੩੭੯੮** |

**੩੨ ਫੰਡਜ਼**

| | |
|---|---|
| ੳ ਧਾਰਮਿਕ ਫੰਡ ਧਰਮ ਪ੍ਰਚਾਰ ਕਮੇਟੀ | ੨੨੧੩੮੧੦੧ |
| ਅ ਦਸਵੰਧ ਸ਼੍ਰੋਮਣੀ ਗੁ: ਪ੍ਰ: ਕਮੇਟੀ | ੧੪੭੫੮੭੩੪ |
| ੲ ਵਿਦਿਆ ਫੰਡ ਸ਼੍ਰੋਮਣੀ ਗੁ: ਪ੍ਰ: ਕਮੇਟੀ | ੭੩੭੯੩੬੭ |
| ਸ ਗੁਰਬਾਣੀ ਅਤੇ ਗੁਰਮਤਿ ਲਿਟ:ਫੰਡ ਸ਼੍ਰੋਮਣੀ ਕਮੇਟੀ | ੮੪੦੦੦੦ |
| ਹ ਸਿੱਖ ਇਤਿਹਾਸ ਫੰਡ ਸ਼੍ਰੋਮਣੀ ਗੁ: ਪ੍ਰ: ਕਮੇਟੀ | ੫੯੦੦੦੦ |
| ਕ ਸ਼ਹੀਦੀ ਫੰਡ ਸ਼੍ਰੋਮਣੀ ਕਮੇਟੀ | ੩੭੦੦੦੦ |
| ਖ ਗਰੈਚੁਅਟੀ ਅਤੇ ਰਿਆਇਤੀ ਛੁੱਟੀਆਂ ਦੀ ਤਨਖਾਹ (ਸ਼੍ਰੋ:ਕਮੇਟੀ) | ੬੦੦੦੦੦੦ |
| ਗ ਸਹਾਇਤਾ ਸ਼੍ਰੋ. ਗੁ. ਪ੍ਰ. ਕਮੇਟੀ ਕੁਦਰਤੀ ਆਫਤਾਂ ਤੇ ਕੈਂਸਰ ਰਲੀਫ ਫੰਡ ਅਤੇ ਕੈਂਸਰ ਪੀੜਤਾ | ੩੭੦੦੦੦ |
| ਘ ਧਰਮ ਅਰਥ ਸ਼੍ਰੋਮਣੀ ਕਮੇਟੀ | ੫੯੦੦੦੦ |
| ਙ ਪੰਥਕ ਭਲਾਈ ਫੰਡ ਸ਼੍ਰੋਮਣੀ ਕਮੇਟੀ | ੨੩੦੦੦੦ |
| ਚ ਭਾਈਚਾਰਕ ਸੁਧਾਰ ਫੰਡ ਸ਼੍ਰੋਮਣੀ ਗੁ: ਪ੍ਰ: ਕਮੇਟੀ | ੨੩੦੦੦੦ |
| **ਜੋੜ ਫੰਡਜ:-** | **੫੩੪੯੬੨੦੨** |

**੩੩ ਸਹਾਇਤਾ**

| | |
|---|---|
| ੳ ਵਿਸ਼ੇਸ ਸਹਾਇਤਾ ਵਿਦਿਆ ਫੰਡ (ਸ਼੍ਰੋ:ਕਮੇਟੀ) | ੨੦੦੦੦੦੦੦ |
| ਅ ਸਹਾਇਤਾ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਸ਼ਵ ਯੂਨੀਵਰਸਿਟੀ, ਸ੍ਰੀ ਫਤਹਿਗੜ੍ਹ ਸਾਹਿਬ | |
| ੲ ਸਹਾਇਤਾ ਮੀਰੀ ਪੀਰੀ ਮੈਡੀਕਲ ਕਾਲਜ ਸ਼ਾਹਬਾਦ ਮਾਰਕੰਡਾ(ਹਰਿਆਣਾ) | |
| ਸ ਸਹਾਇਤਾ ਲੋਕਲ ਗੁਰਦੁਆਰਾ ਸਹਿਬਾਨ ਨੂੰ | |
| ਹ ਸਹਾਇਤਾ ਜਾਇਦਾਦ | |
| **ਜੋੜ** | **੨੦੦੦੦੦੦੦** |

**੩੪ ਪੂੰਜੀਗਤ ਖਰਚੇ**

| | |
|---|---|
| ੳ ਸਮਾਨ ਜਨਰਲ | ੭੦੦੦੦੦ |
| ਅ ਨਵੀਆਂ ਇਮਾਰਤਾਂ | ੫੦੦੦੦੦ |
| ੲ ਨਵੀਂ ਗੱਡੀ | |
| ਸ ਨਵੇਂ ਟਿਊਬਵੈਲ, ਕੁਨੈਕਸ਼ਨ ਅਤੇ ਕੋਠੇ ਆਦਿ | ੬੦੦੦੦੦ |
| ਹ ਨਵੀਂ ਮਸ਼ੀਨਰੀ ਅਤੇ ਸੰਦ ਖੇਤੀ | |
| ਕ ਸੀ.ਸੀ.ਟੀ.ਵੀ. ਕੈਮਰੇ | ੨੦੦੦੦੦ |
| ਖ ਰੀਜਰਵ ਫੰਡ | |
| ਗ ਤਰੱਕੀ ਗੁ: ਸਾਹਿਬ | |

ਘ ਸੋਲਰ ਸਿਸਟਮ

| | |
|---|---|
| ਜੋੜ | ੨੦੦੦੦੦੦ |
| **ਕੁੱਲ ਜੋੜ** | **੧੯੬੦੦੦੦੦੦** |

**ੴ ਵਾਹਿਗੁਰੂ ਜੀ ਕੀ ਫਤਹਿ॥**

**ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ (ਬਠਿੰਡਾ)**

**ਸਪਲੀਮੈਂਟਰੀ ਬਜਟ ਸਾਲ ੨੦੨੨-੨੦੨੩**

| ਸੀ: ਨੰ: | ਨਾਮ ਖਾਤਾ | ਵੱਧ ਪ੍ਰਵਾਨਗੀ ਦੀ ਲੋੜ | ਵੱਧ ਖਰਚ ਹੋਣ ਦਾ ਕਾਰਨ |
|---|---|---|---|
| ੧ | ਤਨਖਾਹ ਸਟਾਫ | ੪੪੪੩੨੩ | ਤਨਖਾਹ ਵੱਧਣ ਕਾਰਨ |
| ੨ | ਕੜਾਹ ਪ੍ਰਸ਼ਾਦਿ ਖਰਚ | ੧੬੮੬੮੧੯ | ਸੰਗਤ ਦੀ ਆਮਦ ਵੱਧਣ ਅਤੇ ਮਹਿੰਗਾਈ ਵੱਧਣ ਕਾਰਨ |
| ੩ | ਲੰਗਰ ਖਰਚ | ੨੭੬੪੨੦੧ | ਸੰਗਤ ਦੀ ਆਮਦ ਵੱਧਣ ਅਤੇ ਮਹਿੰਗਾਈ ਵੱਧਣ ਕਾਰਨ |
| ੪ | ਮੇਲੇ ਗੁਰਪੁਰਬ | ੪੯੦੨੫੫ | ਮੇਲੇ ਗੁਰਪੁਰਬ ਵੱਡੀ ਪੱਧਰ ਤੇ ਮਨਾਉਣ ਕਰਕੇ |
| ੫ | ਬਿਜਲੀ, ਪਾਣੀ ਤੇ ਰੋਸ਼ਨੀ | ੧੦੨੨੮੦੪ | ਬਿਜਲੀ ਦੇ ਰੇਟ ਵੱਧਣ ਕਾਰਨ |
| ੬ | ਖਰਚ ਗੱਡੀਆਂ (ਡੀਜਲ, ਮੁਰੰਮਤ ਆਦਿ) | ੧੧੧੨੪੨ | ਡੀਜਲ ਦੇ ਰੇਟ ਵੱਧਣ ਕਾਰਨ |
| ੭ | ਸਫਰ ਖਰਚ ਮੁਲਾਜ਼ਮਾਂ | ੨੩੯੬੫ | ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਤੋਂ ਰਾਗੀ ਜਥਿਆਂ ਦੀ ਡਿਊਟੀ ਆਉਣ ਕਾਰਨ |
| ੮ | ਸਟੇਸ਼ਨਰੀ ਤੇ ਛਪਾਈ | ੩੪੭੧੭੮ | ਸਟੇਸ਼ਨਰੀ ਵੱਧ ਛਪਾਉਣ ਕਾਰਨ |
| ੯ | ਪ੍ਰਸਾਦਿ ਸਿਰਪਾਉ (ਕੱਪੜਾ) | ੧੫੩੩੮੮ | ਮਹਿੰਗਾਈ ਵੱਧਣ ਕਾਰਨ ਅਤ ਸੰਗਤ ਦੀ ਆਮਦ ਵੱਧਣ ਕਾਰਨ |
| ੧੦ | ਜਿਊਟ-ਮੈਟਿੰਗ ਪਾਏਦਾਨ- ਗਲੀਚੇ ਤੇ ਆਦਿ | ੪੬੫੦੨੮ | ਕੰਪਲੈਕਸ ਵੱਡਾ ਹੋਣ ਕਾਰਨ ਜਿਊਟ ਮੈਟ ਖਰੀਦ ਕੀਤੇ |
| ੧੧ | ਫੁਟਕਲ | ੧੫੩੦੬੫ | ਰੁਟੀਨ ਦੇ ਕੰਮ ਜਿਆਦਾ ਹੋਣ ਕਾਰਨ |
| ੧੨ | ਮੁਕੱਦਮੇਂ | ੧੭੨੫ | ਅਦਾਲਤੀ ਕੇਸ ਜਿਆਦਾ ਹੋਣ ਕਾਰਨ |
| ੧੩ | ਮੁਰੰਮਤ ਇਮਾਰਤ | ੮੮੧੬੨੭ | ਮਤੇ ਦੀ ਪ੍ਰਵਾਨਗੀ ਅਨੁਸਰ ਇਮਾਰਤਾਂ ਦੀ ਮੁਰੰਮਤ ਕਰਾਉਣ ਕਾਰਨ |
| ੧੪ | ਖਰਚ ਨਿਵਾਸਾਂ | ੧੪੫੬੯੨ | ਮਹਿੰਗਾਈ ਵੱਧਣ ਕਾਰਨ |
| ੧੫ | ਮੁਰੰਮਤ ਮਸ਼ੀਨਰੀ ਖੇਤੀਬਾੜੀ | ੨੧੧੨੬ | ਮਹਿੰਗਾਈ ਵੱਧਣ ਕਾਰਨ |
| ੧੬ | ਸਾਂਭ ਸੰਭਾਲ ਪਾਰਕਾਂ | ੯੬੧੬ | ਪਾਰਕਾਂ ਦਾ ਕੰਮ ਵੱਧ ਹੋਣ ਕਾਰਨ |
| ੧੭ | ਸਾਂਭ ਸੰਭਾਲ ਬਾਗ | ੧੮੭੦੧੭ | ਖਾਦਾਂ ਅਤੇ ਕੀਟਨਾਸ਼ਕ ਦਵਾਈਆਂ ਦੇ ਰੇਟ ਵੱਧਣ ਕਾਰਨ |
| ੧੮ | ਦਸਵੰਧ ਸ਼੍ਰੋਮਣੀ ਗੁ: ਪ੍ਰ: ਕਮੇਟੀ | ੭੫੦੦ | ਦਫ਼ਤਰ ਵਲੋਂ ਹੋਈ ਪ੍ਰਵਾਨ ਸਹਾਇਤਾ ਦੇਣ ਕਾਰਨ |
| ੧੯ | ਸ਼ਹੀਦੀ ਫੰਡ ਸ਼੍ਰੋਮਣੀ ਕਮੇਟੀ | ੩੭੫੦੦੦ | ਦਫ਼ਤਰ ਵਲੋਂ ਹੋਈ ਪ੍ਰਵਾਨ ਸਹਾਇਤਾ ਦੇਣ ਕਾਰਨ |
| ੨੦ | ਨਵੀ ਗੱਡੀ | ੩੩੪੧੭੨੧ | ਮਾਨਯੋਗ ਸਿੰਘ ਸਾਹਿਬ ਨੂੰ ਨਵੀਂ ਗੱਡੀ ਖਰੀਦ ਕਾਰਨ |

